ਕੱਤਕ (ਨਾਨਕਸ਼ਾਹੀ ਸੰਮਤ ੫੫੫)
ਅਕਤੂਬਰ 2023

2/- ਰੁਪਏ
RNI No. 88/57, Vol. 67, Issue 10, October 2023

ਮਾਸਿਕ

# ਗੁਰਦੁਆਰਾ ਗਜ਼ਟ




ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਗੁਰੂ ਸਿੰਘ ਸਭਾ ਲਹਿਰ ਦੇ 150 ਸਾਲਾ ਸਥਾਪਨਾ ਦਿਹਾੜੇ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕਰਵਾਏ ਗਏ ਗੁਰਮਤਿ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅਤੇ ਸਟੇਜ 'ਤੇ ਮੌਜੂਦ ਅਕਾਲੀ ਆਗੂ ਜਥੇਦਾਰ ਗੁਲਜ਼ਾਰ ਸਿੰਘ ਰਣੀਕੇ, ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਸ. ਗੁਰਚਰਨ ਸਿੰਘ ਗਰੇਵਾਲ, ਸ਼੍ਰੋਮਣੀ ਕਮੇਟੀ ਮੈਂਬਰਾਨ, ਅਧਿਕਾਰੀ ਤੇ ਹੋਰ ਪ੍ਰਮੁੱਖ ਸ਼ਖਸੀਅਤਾਂ।

 ੴ ਵਾਹਿਗੁਰੂ ਜੀ ਕੀ ਫ਼ਤਹ॥ 


ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਕੱਤਕ | : | ਨਾਨਕਸ਼ਾਹੀ ਸੰਮਤ ੫੫੫ |
| ਅੰਕ 10 | : | ਜਿਲਦ 67 |
| ਅਕਤੂਬਰ | : | 2023 |
| ਸੰਪਾਦਕ | : | ਮਨਜੀਤ ਸਿੰਘ |
| ਐਸੋਸੀਏਟ ਸੰਪਾਦਕ | : | ਡਾ. ਰਾਜਵਿੰਦਰ ਸਿੰਘ ਜੋਗਾ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

**Website : www.sgpc.net**
**E-mail : gurdwaragazette@gmail.com**
**info@sgpc.net**
**Phone : 0183-255 3956-60, Ext. 254**





## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***


# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਕੱਤਕ

* ਕਿਵਾੜ ਖੁੱਲ੍ਹਣ ਦਾ ਸਮਾਂ — ੩-੦੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੩-੦੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੪-੦੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੫-੦੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੩੦ ਵਜੇ ਸਵੇਰੇ
* ਪਹਿਲੀ ਅਰਦਾਸ — ੬-੦੦ ਵਜੇ ਸਵੇਰੇ
* ਸ੍ਰੀ ਆਸਾ ਜੀ ਦੀ ਵਾਰ ਦੀ ਸਮਾਪਤੀ — ੭-੦੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੭-੧੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੯-੪੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਅਕਤੂਬਰ ਤੋਂ 15 ਨਵੰਬਰ ਤਕ ਦੇ ਇਤਿਹਾਸਕ ਦਿਹਾੜੇ

੧੭ ਅਕਤੂਬਰ (ੳ) ਸਿੱਖਾਂ ਨੇ ਅਹਿਮਦਸ਼ਾਹ ਅਬਦਾਲੀ (ਦੁਰਾਨੀ) ਨੂੰ ਅੰਮ੍ਰਿਤਸਰ ਵਿਖੇ ਲੜਾਈ 'ਚ ਹਰਾਇਆ। (੧੭-੧੦-੧੭੬੨)

(ਅ) ਚੰਡੀਗੜ੍ਹ ਪੰਜਾਬ ਨੂੰ ਦੇਣ ਦੇ ਮਸਲੇ 'ਤੇ ਚੰਡੀਗੜ੍ਹ ਵਿਖੇ ਸਾਰੀਆਂ ਪਾਰਟੀਆਂ ਨੇ ਇਕ ਸਾਂਝਾ ਜਲੂਸ ਕੱਢਿਆ। (੧੭-੧੦-੧੯੬੯)

੧੯ ਅਕਤੂਬਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੁੰਦਰ ਸਿੰਘ ਰਾਮਗੜ੍ਹੀਆ ਤੋਂ ਸ੍ਰੀ ਦਰਬਾਰ ਸਾਹਿਬ ਦੇ ਤੋਸ਼ੇਖਾਨੇ ਦੀਆਂ ਚਾਬੀਆਂ ਲੈਣ ਦਾ ਫੈਸਲਾ ਕੀਤਾ। (੧੯-੧੦-੧੯੨੧)

੨੦ ਅਕਤੂਬਰ ਚੀਫ ਖਾਲਸਾ ਦੀਵਾਨ ਨੇ ਸਿੱਖ ਰਹਿਤ ਮਰਯਾਦਾ ਨੂੰ ਮੁਕੰਮਲ ਰੂਪ ਦੇਣ ਲਈ ਇਕ ਧਾਰਮਿਕ ਕਮੇਟੀ ਬਣਾਈ। (੨੦-੧੦-੧੯੧੦)

੨੧ ਅਕਤੂਬਰ (ੳ) ਮਹਾਂ ਕਵੀ ਭਾਈ ਸੰਤੋਖ ਸਿੰਘ ਚਲਾਣਾ ਕਰ ਗਏ। (੨੧-੧੦-੧੮੪੪)

(ਅ) ਜਨਮ ਦਿਹਾੜਾ ਸੰਤ ਗਿਆਨੀ ਕਰਤਾਰ ਸਿੰਘ ਜੀ ਭਿੰਡਰਾਂਵਾਲੇ। (੫ ਕੱਤਕ)

੨੨ ਅਕਤੂਬਰ (ੳ) ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸਰਬੱਤ ਖ਼ਾਲਸੇ ਦਾ ਇਕੱਠ ਹੋਇਆ ਜਿਸ ਵਿਚ ਹਰਭਗਤ ਨਿਰੰਜਨੀਆ (ਆਕਲ ਦਾਸ) ਨੂੰ ਸੋਧਣ ਦਾ ਗੁਰਮਤਾ ਪਾਸ ਕੀਤਾ। (੨੨-੧੦-੧੭੬੧)

(ਅ) ਅਨੰਦ ਮੈਰਿਜ ਐਕਟ ਕਾਨੂੰਨ ਬਣਿਆ। (੨੨-੧੦-੧੯੦੯)

੨੩ ਅਕਤੂਬਰ (ੳ) ਜਨਮ ਦਿਹਾੜਾ ਬਾਬਾ ਬੁੱਢਾ ਜੀ (ਕੱਥੂਨੰਗਲ) (੭ ਕੱਤਕ)

(ਅ) ਮਹਾਨ ਜਰਨੈਲ ਸ. ਜੱਸਾ ਸਿੰਘ ਆਹਲੂਵਾਲੀਆ ਅਕਾਲ ਚਲਾਣਾ ਕਰ ਗਏ। (੨੩-੧੦-੧੭੮੩)

੨੪ ਅਕਤੂਬਰ (ੳ) ਗਿਆਨੀ ਕਰਤਾਰ ਸਿੰਘ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਚੋਣ ਲੜਨ ਲਈ ਪੰਜਾਬ ਵਜ਼ਾਰਤ ਤੋਂ ਅਸਤੀਫਾ ਦਿੱਤਾ ਅਤੇ ਸਾਧ ਸੰਗਤ ਬੋਰਡ ਦੀ ਸਥਾਪਨਾ ਕੀਤੀ। ਗਿਆਨੀ ਕਰਤਾਰ ਸਿੰਘ, ਗੋਪਾਲ ਸਿੰਘ ਖ਼ਾਲਸਾ, ਜਨਰਲ ਮੋਹਨ ਸਿੰਘ, ਅਮਰ ਸਿੰਘ ਦੁਸਾਂਝ, ਬਸੰਤ ਸਿੰਘ ਮੋਗਾ ਆਦਿਕ ਇਸ ਦੇ ਮੁੱਖ ਲੀਡਰ ਸਨ। (੨੪-੧੦-੧੯੫੯)

(ਅ) ਅਜਲਾਸ ਖਾਲਸਾ ਦਰਬਾਰ (ਦੁਸਹਿਰਾ)। (ਅੱਸੂ ਸੁਦੀ ੧੦, ੮ ਕੱਤਕ)

੨੫ ਅਕਤੂਬਰ ਬੱਬਰ ਅਕਾਲੀ ਭਾਈ ਧੰਨਾ ਸਿੰਘ ਨੇ ਸ਼ਹਾਦਤ ਦਾ ਜਾਮ ਪੀਤਾ। (੨੫-੧੦-੧੯੨੩)

੨੭ ਅਕਤੂਬਰ (ੳ) ਬਾਬਾ ਬੰਦਾ ਸਿੰਘ ਬਹਾਦਰ ਦਾ ਜਨਮ ਰਜੌਰੀ (ਕਸ਼ਮੀਰ) ਵਿਚ ਹੋਇਆ। (੨੭-੧੦-੧੬੭੦)

(ਅ) ੭੪ ਦਿਨਾਂ ਦੀ ਲੰਮੀ ਭੁੱਖ ਹੜਤਾਲ ਪਿੱਛੋਂ ਜਥੇਦਾਰ ਦਰਸ਼ਨ ਸਿੰਘ ਫੇਰੂਮਾਨ ਚਲਾਣਾ ਕਰ ਗਏ। (੨੭-੧੦-੧੯੬੯)

੩੦ ਅਕਤੂਬਰ (ੳ) ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਰਾਮਦਾਸ ਜੀ (ਕੱਤਕ ਵਦੀ ੨, ੧੪ ਕੱਤਕ)

(ਅ) ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਤਲਵੰਡੀ ਸਾਬੋ ਤੋਂ ਨੰਦੇੜ ਲਈ ਚਾਲੇ ਪਾਏ।

(੩੦-੧੦-੧੭੦੬)

(ੲ) ਚੀਫ਼ ਖਾਲਸਾ ਦੀਵਾਨ ਸਥਾਪਤ ਹੋਇਆ। ਸ. ਅਰਜਨ ਸਿੰਘ ਬਾਗੜੀਆਂ ਇਸ ਦੇ ਪਹਿਲੇ ਪ੍ਰਧਾਨ ਬਣੇ। (੩੦-੧੦-੧੯੦੨)

(ਸ) ਸਾਕਾ ਪੰਜਾ ਸਾਹਿਬ (ਪਾਕਿਸਤਾਨ)। (੧੪ ਕੱਤਕ)

੩੧ ਅਕਤੂਬਰ ਭਾਈ ਬੇਅੰਤ ਸਿੰਘ ਤੇ ਭਾਈ ਸਤਵੰਤ ਸਿੰਘ ਨੇ ਭਾਰਤ ਦੀ ਪ੍ਰਧਾਨ ਮੰਤਰੀ ਇੰਦਰਾ ਗਾਂਧੀ ਨੂੰ ਗੋਲੀਆਂ ਨਾਲ ਭੁੰਨ ਕੇ ਸ੍ਰੀ ਦਰਬਾਰ ਸਾਹਿਬ 'ਤੇ ਹਮਲਾ ਕਰਨ ਦਾ ਬਦਲਾ ਲਿਆ। (੩੧-੧੦-੧੯੮੪)

੧ ਨਵੰਬਰ ਪੰਜਾਬੀ ਸੂਬਾ ਹੋਂਦ ਵਿਚ ਆਇਆ। (੧-੧੧-੧੯੬੬)

੩ ਨਵੰਬਰ ਜਨਮ ਦਿਹਾੜਾ ਮਾਤਾ ਸਾਹਿਬ ਕੌਰ ਜੀ। (੧੮ ਕੱਤਕ)

੫ ਨਵੰਬਰ ਮਹਾਰਾਜਾ ਰਣਜੀਤ ਸਿੰਘ ਦੇ ਸਪੁੱਤਰ ਸ. ਖੜਕ ਸਿੰਘ ਨੂੰ ਡੋਗਰਿਆਂ ਨੇ ਜ਼ਹਿਰ ਦੇ ਕੇ ਮਾਰਿਆ। (੫-੧੧-੧੮੪੦)

੬ ਨਵੰਬਰ (ੳ) ਜੋਤੀ-ਜੋਤਿ ਦਿਵਸ ਸ੍ਰੀ ਗੁਰੂ ਹਰਿਰਾਇ ਸਾਹਿਬ।(ਕੱਤਕ ਵਦੀ ੯, ੨੧ ਕੱਤਕ)

(ਅ) ਗੁਰਿਆਈ ਦਿਵਸ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ।(ਕੱਤਕ ਵਦੀ ੯, ੨੧ ਕੱਤਕ)

(ੲ) ਮਹਾਰਾਜਾ ਨੌਨਿਹਾਲ ਸਿੰਘ ਨੂੰ ਡੋਗਰਿਆਂ ਨੇ ਮਾਰ ਦਿੱਤਾ। (੬-੧੧-੧੮੪੦)

੭ ਨਵੰਬਰ ਬਰਤਾਨਵੀਂ ਸਰਕਾਰ ਨੇ ਸ੍ਰੀ ਦਰਬਾਰ ਸਾਹਿਬ ਦੇ ਤੋਸ਼ੇਖਾਨੇ ਦੀਆਂ ਚਾਬੀਆਂ ਲੈ ਲਈਆਂ। (੭-੧੧-੧੯੨੧)

੮ ਨਵੰਬਰ ਪੰਜਾਬ ਦੇ ਗਵਰਨਰ ਆਰ. ਈ. ਈਗਰਟਨ ਨੇ ਵਾਇਸ ਰਾਏ ਲਾਰਡ ਰਿਪਨ ਨੂੰ ਚਿੱਠੀ ਲਿਖ ਕੇ ਸਲਾਹ ਦਿੱਤੀ ਕਿ ਗੁਰਧਾਮਾਂ ਦਾ ਪ੍ਰਬੰਧ ਸਰਕਾਰੀ ਕੰਟਰੋਲ ਤੋਂ ਆਜ਼ਾਦ ਕਿਸੇ ਜਥੇਬੰਦੀ ਨੂੰ ਨਾ ਦਿੱਤਾ ਜਾਵੇ। (੮-੧੧-੧੮੮੧)

੯ ਨਵੰਬਰ ਸ. ਪ੍ਰਕਾਸ਼ ਸਿੰਘ ਬਾਦਲ ਨੇ ਸ਼੍ਰੋਮਣੀ ਅਕਾਲੀ ਦਲ ਦਾ ਮੈਨੀਫੈਸਟੋ ਜਾਰੀ ਕੀਤਾ, ਜਿਸ ਵਿਚ (ਰੱਖਿਆ, ਵਿਦੇਸ਼, ਕਰੰਸੀ ਅਤੇ ਦੂਰ-ਸੰਚਾਰ ਵਿਭਾਗ ਕੇਂਦਰ ਪਾਸ ਛੱਡ ਕੇ) ਪੰਜਾਬ ਨੂੰ ਖੁਦ-ਮੁਖਤਿਆਰੀ ਦੇਣ ਦੀ ਮੰਗ ਕੀਤੀ। (੯-੧੧-੧੯੮੯)

੧੦ ਨਵੰਬਰ (ੳ) ਪ੍ਰੋਫੈਸਰ ਗੁਰਮੁਖ ਸਿੰਘ ਨੇ ਪੰਜਾਬੀ ਵਿਚ ਪਹਿਲਾ 'ਹਫਤਾਵਾਰੀ ਗੁਰਮੁਖੀ ਅਖ਼ਬਾਰ' ਸ਼ੁਰੂ ਕੀਤਾ। (੧੦-੧੧-੧੮੮੦)

(ਅ) ਮੁੱਖ ਮੰਤਰੀ ਭੀਮ ਸੈਨ ਸੱਚਰ ਨੇ ੪ ਜੁਲਾਈ ੧੯੫੫ ਦੇ ਦਿਨ ਸ੍ਰੀ ਦਰਬਾਰ ਸਾਹਿਬ ਵਿਖੇ ਪੁਲਿਸ ਦਾਖ਼ਲੇ ਦੀ ਮੁਆਫੀ ਮੰਗੀ। (੧੦-੧੧-੧੯੫੫)

੧੨ ਨਵੰਬਰ ਬੰਦੀ ਛੋੜ ਦਿਵਸ (ਦੀਵਾਲੀ)। (ਕੱਤਕ ਵਦੀ ੧੪, ੨੭ ਕੱਤਕ)

੧੩ ਨਵੰਬਰ ਮਹਾਰਾਜਾ ਰਣਜੀਤ ਸਿੰਘ ਦਾ ਜਨਮ ਹੋਇਆ। (੧੩-੧੧-੧੭੮੦)

੧੫ ਨਵੰਬਰ (ੳ) ਗੁਰਿਆਈ ਦਿਵਸ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ।(ਕੱਤਕ ਸੁਦੀ ੨, ੩੦ ਕੱਤਕ)

(ਅ) ਸ਼ਹੀਦੀ ਦਿਹਾੜਾ ਬਾਬਾ ਦੀਪ ਸਿੰਘ ਜੀ। (੩੦ ਕੱਤਕ)

(ੲ) ਸਥਾਪਨਾ ਦਿਵਸ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ।(੧੫ ਨਵੰਬਰ, ੧੯੨੦)

■

**ਗੁਰਬਾਣੀ ਵਿਚਾਰ:**

# ਕਤਿਕਿ ਕਰਮ ਕਮਾਵਣੇ...

ਕਤਿਕਿ ਕਰਮ ਕਮਾਵਣੇ ਦੋਸੁ ਨ ਕਾਹੂ ਜੋਗੁ॥
ਪਰਮੇਸਰ ਤੇ ਭੁਲਿਆਂ ਵਿਆਪਨਿ ਸਭੇ ਰੋਗ॥
ਵੇਮੁਖ ਹੋਏ ਰਾਮ ਤੇ ਲਗਨਿ ਜਨਮ ਵਿਜੋਗ॥
ਖਿਨ ਮਹਿ ਕਉੜੇ ਹੋਇ ਗਏ ਜਿਤੜੇ ਮਾਇਆ ਭੋਗ॥
ਵਿਚੁ ਨ ਕੋਈ ਕਰਿ ਸਕੈ ਕਿਸ ਥੈ ਰੋਵਹਿ ਰੋਜ॥
ਕੀਤਾ ਕਿਛੂ ਨ ਹੋਵਈ ਲਿਖਿਆ ਧੁਰਿ ਸੰਜੋਗ॥
ਵਡਭਾਗੀ ਮੇਰਾ ਪ੍ਰਭੁ ਮਿਲੈ ਤਾਂ ਉਤਰਹਿ ਸਭਿ ਬਿਓਗ॥
ਨਾਨਕ ਕਉ ਪ੍ਰਭ ਰਾਖਿ ਲੇਹਿ ਮੇਰੇ ਸਾਹਿਬ ਬੰਦੀ ਮੋਚ ॥
ਕਤਿਕ ਹੋਵੈ ਸਾਧਸੰਗੁ ਬਿਨਸਹਿ ਸਭੇ ਸੋਚ॥੯॥

ਕੱਤਕ (ਦੀ ਸੁਹਾਵਣੀ ਰੁੱਤ) ਵਿਚ ਭੀ ਜੇ ਪ੍ਰਭੂ-ਪਤੀ ਨਾਲੋਂ ਵਿਛੋੜਾ ਰਿਹਾ ਤਾਂ ਇਹ ਆਪਣੇ ਕੀਤੇ ਕਰਮਾਂ ਦਾ ਸਿੱਟਾ ਹੈ, ਕਿਸੇ ਹੋਰ ਦੇ ਮੱਥੇ ਕੋਈ ਦੋਸ਼ ਨਹੀਂ ਲਾਇਆ ਜਾ ਸਕਦਾ। ਪਰਮੇਸ਼ਰ (ਦੀ ਯਾਦ) ਤੋਂ ਖੁੰਝਿਆਂ (ਦੁਨੀਆਂ ਦੇ) ਸਾਰੇ ਦੁੱਖ-ਕਲੇਸ਼ ਜ਼ੋਰ ਪਾ ਲੈਂਦੇ ਹਨ। ਜਿਨ੍ਹਾਂ ਨੇ (ਇਸ ਜਨਮ ਵਿਚ) ਪਰਮਾਤਮਾ ਦੀ ਯਾਦ ਵੱਲੋਂ ਮੂੰਹ ਮੋੜੀ ਰੱਖਿਆ, ਉਨ੍ਹਾਂ ਨੂੰ (ਫਿਰ) ਲੰਮੇ ਵਿਛੋੜੇ ਪੈ ਜਾਂਦੇ ਹਨ।

ਮਾਇਆ ਦੀਆਂ (ਮਾਇਆ ਦੁਆਰਾ ਪ੍ਰਾਪਤ ਕੀਤੀਆਂ) ਮੌਜਾਂ ਦੀ ਖ਼ਾਤਰ ਪ੍ਰਭੂ ਨੂੰ ਭੁਲਾ ਦਿੱਤਾ ਸੀ, ਉਹ ਭੀ ਇਕ ਪਲ ਵਿਚ ਦੁਖਦਾਈ ਹੋ ਜਾਂਦੀਆਂ ਹਨ, (ਉਸ ਦੁਖੀ ਹਾਲਤ ਵਿਚ) ਕਿਸੇ ਪਾਸ ਭੀ ਨਿੱਤ ਰੋਣੇ ਰੋਣ ਦਾ ਕੋਈ ਲਾਭ ਨਹੀਂ ਹੁੰਦਾ, (ਕਿਉਂਕਿ ਦੁੱਖ ਤਾਂ ਹੈ ਵਿਛੋੜੇ ਦੇ ਕਾਰਨ ਤੇ ਵਿਛੋੜੇ ਨੂੰ ਦੂਰ ਕਰਨ ਲਈ) ਕੋਈ ਵਿਚੋਲਾ-ਪਣ ਨਹੀਂ ਕਰ ਸਕਦਾ। (ਦੁਖੀ ਜੀਵ ਦੀ ਆਪਣੀ) ਕੋਈ ਪੇਸ਼ ਨਹੀਂ ਜਾਂਦੀ, (ਪਿਛਲੇ ਕੀਤੇ ਕਰਮਾਂ ਅਨੁਸਾਰ) ਧੁਰੋਂ ਹੀ ਲਿਖੇ ਲੇਖਾਂ ਦੀ ਬਿਧ ਆ ਬਣਦੀ ਹੈ। (ਹਾਂ!) ਜੇ ਚੰਗੇ ਭਾਗਾਂ ਨੂੰ ਪ੍ਰਭੂ (ਆਪ) ਆ ਮਿਲੇ, ਤਾਂ ਵਿਛੋੜੇ ਤੋਂ ਪੈਦਾ ਹੋਏ ਸਾਰੇ ਦੁੱਖ ਮਿਟ ਜਾਂਦੇ ਹਨ।

(ਨਾਨਕ ਦੀ ਤਾਂ ਇਹੀ ਬੇਨਤੀ ਹੈ-) ਹੇ ਮਾਇਆ ਦੇ ਬੰਧਨਾਂ ਤੋਂ ਛੁਡਾਵਣ ਵਾਲੇ ਮੇਰੇ ਮਾਲਕ! ਨਾਨਕ ਨੂੰ (ਮਾਇਆ ਦੇ ਮੋਹ ਤੋਂ) ਬਚਾ ਲੈ ।

ਕੱਤਕ (ਦੀ ਸੁਹਾਵਣੀ ਰੁੱਤ) ਵਿਚ ਜਿਨ੍ਹਾਂ ਨੂੰ ਸਾਧ ਸੰਗਤਿ ਮਿਲ ਜਾਏ, ਉਨ੍ਹਾਂ ਦੇ (ਵਿਛੋੜੇ ਵਾਲੇ) ਸਾਰੇ ਚਿੰਤਾ ਝੋਰੇ ਮੁੱਕ ਜਾਂਦੇ ਹਨ॥੯॥



*ਸੰਪਾਦਕੀ...*

# ਸ੍ਰੀ ਗੁਰੂ ਸਿੰਘ ਸਭਾ: ਸਿੱਖਾਂ ਵਿਚ ਨਵੀਂ ਜਾਗ੍ਰਿਤੀ ਦੀ ਲਹਿਰ

ਪੰਜਾਬ ਵਿਚ ੧੯ਵੀਂ ਸਦੀ ਵਿਚ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧ ਸੁਧਾਰ ਤੇ ਸਿੱਖਾਂ ਨੂੰ ਬ੍ਰਾਹਮਣੀ ਦਲਦਲ ਵਿਚੋਂ ਕੱਢ ਕੇ ਸਿੱਖ ਰਹੁ-ਰੀਤਾਂ, ਸਿਧਾਂਤਾਂ ਤੇ ਪਰੰਪਰਾਵਾਂ ਨੂੰ ਵਿਲੱਖਣ ਰੂਪ ਵਿਚ ਦਰਸਾਉਣ ਲਈ ਕਈ ਲਹਿਰਾਂ ਉਤਪੰਨ ਹੋਈਆਂ। ਇਨ੍ਹਾਂ ਵਿਚ 'ਸਿੰਘ ਸਭਾ ਲਹਿਰ' ਇਸ ਸਦੀ ਦੀ ਇਕ ਧਾਰਮਿਕ ਤੇ ਸਮਾਜ ਸੁਧਾਰਿਕ ਲਹਿਰ ਵਜੋਂ ਉਭਰ ਕੇ ਸਾਹਮਣੇ ਆਈ। ਇਸ ਤੋਂ ਪਹਿਲਾਂ 'ਨਿਰੰਕਾਰੀ' ਤੇ 'ਨਾਮਧਾਰੀ' ਲਹਿਰਾਂ ਵੀ ਕਾਰਜਸ਼ੀਲ ਸਨ। ਨਾਮਧਾਰੀ ਲਹਿਰ ਨੇ ਜਿੱਥੇ ਧਰਮ-ਪ੍ਰਚਾਰ ਦਾ ਕੰਮ ਕੀਤਾ, ਉੱਥੇ ਅੰਗਰੇਜ਼ ਸਰਕਾਰ ਵਿਰੁੱਧ ਵੀ ਜ਼ੋਰ-ਦਾਰ ਆਵਾਜ਼ ਬੁਲੰਦ ਕੀਤੀ। ਇਸ ਨੇ ਮੁੱਢਲੇ ਕਾਰਜਾਂ ਤੇ ਸਰਗਰਮੀਆਂ ਕਰਕੇ ਅੰਗਰੇਜ਼ ਸਰਕਾਰ ਦਾ ਧਿਆਨ ਪੂਰੀ ਤਰ੍ਹਾਂ ਆਪਣੇ ਵੱਲ ਖਿੱਚ ਲਿਆ ਸੀ। ਇਸ ਲਈ ਇਨ੍ਹਾਂ ਨੂੰ ਅੰਗਰੇਜ਼ਾਂ ਨੇ ਸਰਕਾਰ ਦੇ ਵਿਰੋਧ ਵਿਚ ਪੈਦਾ ਹੋਈਆਂ ਰਾਜਨੀਤਿਕ ਲਹਿਰਾਂ ਸਮਝ ਕੇ ਤਾਕਤ ਦੀ ਵਰਤੋਂ ਨਾਲ ਦਬਾ ਦਿੱਤਾ। ਦੂਜਾ ਕੁਝ ਕਾਰਣਾ ਕਰਕੇ ਇਨ੍ਹਾਂ ਦਾ ਪ੍ਰਭਾਵ ਸੀਮਤ ਰਹਿ ਗਿਆ ਸੀ, ਕਿਉਂਕਿ ਇਹ ਇਕ ਸੰਪਰਦਾਇ ਦਾ ਰੂਪ ਲੈ ਚੁੱਕੀਆਂ ਸਨ। ਇਨ੍ਹਾਂ ਲਹਿਰਾਂ ਦੇ ਮੋਢੀਆਂ ਤੋਂ ਬਾਅਦ ਇਨ੍ਹਾਂ ਦੇ ਮੁੱਖੀ 'ਗੁਰੂ' ਬਣ ਕੇ ਸਿੱਖਾਂ ਦੀ ਅਗਵਾਈ ਕਰਨ ਲੱਗ ਪਏ ਸਨ। ਪ੍ਰੋ. ਪਿਆਰਾ ਸਿੰਘ ਪਦਮ ਲਿਖਦੇ ਹਨ ਕਿ 'ਬਾਬਾ ਰਾਮ ਸਿੰਘ ਜੀ ਨੇ ਜਿਨ੍ਹਾਂ ਮਨੋਰਥਾਂ ਨੂੰ ਲੈ ਕੇ ਇਸ ਲਹਿਰ ਨੂੰ ਅਰੰਭਿਆ ਸੀ, ਉਸ ਵਿਚ ਉਨ੍ਹਾਂ ਨੂੰ ਕਾਫੀ ਸਫਲਤਾ ਵੀ ਮਿਲੀ, ਪਰ ਅਨਜਾਣ ਸ਼ਰਧਾਲੂਆਂ ਨੇ ਉਨ੍ਹਾਂ ਨੂੰ ਗੁਰੂ ਮੰਨ ਕੇ ਇਸ ਲਹਿਰ ਨੂੰ ਸੰਯੁਕਤ ਕਰ ਦਿੱਤਾ ਤੇ ਸਾਰੇ ਸਿੱਖਾਂ ਵਿਚ ਨਾ ਫੈਲਣ ਦਿੱਤਾ।

ਇਸ ਸਮੇਂ 'ਸਿੰਘ ਸਭਾ ਲਹਿਰ' ਦੇ ਆਰੰਭ ਹੋਣ ਦੇ ਕਈ ਕਾਰਨ ਸਨ। ਪਹਿਲਾ ਇਹ ਕਿ ਸਿੱਖ ਧਰਮ ਇਕ ਵਿਲੱਖਣ ਧਰਮ ਹੈ। ਗੁਰੂ ਸਾਹਿਬਾਨ ਨੇ ਵਹਿਮਾਂ-ਭਰਮਾਂ, ਕਰਮ-ਕਾਂਡਾਂ, ਜਾਤੀਵਾਦ ਆਦਿ ਅਤੇ ਸਨਾਤਨੀ ਧਰਮ ਦੇ ਧਰਮ ਗ੍ਰੰਥਾਂ ਤੇ ਧਾਰਮਿਕ ਰਹੁ-ਰੀਤਾਂ ਤੋਂ ਹਟਾ ਕੇ ਸਿੱਖਾਂ ਨੂੰ ਵਿਲੱਖਣ ਧਰਮ ਗ੍ਰੰਥ, ਪਹਿਰਾਵਾ, ਕਰਮ-ਧਰਮ ਤੇ ਰਹੁ-ਰੀਤੀ ਸਭ ਕੁਝ ਨਿਰਾਲੇ ਬਖ਼ਸ਼ੇ ਸਨ। ਪਰ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਜੋਤੀ-ਜੋਤਿ ਸਮਾਉਣ ਅਤੇ ਬਾਬਾ ਬੰਦਾ ਸਿੰਘ ਬਹਾਦਰ ਦੀ ਸ਼ਹਾਦਤ ਤੋਂ ਬਾਅਦ ਸਿੱਖਾਂ ਦੇ ਜੀਵਨ ਵਿਚ ਸਨਾਤਨੀ ਧਰਮ ਦਾ ਪ੍ਰਭਾਵ ਮੁੜ ਘਰ ਕਰ ਰਿਹਾ ਸੀ, ਕਿਉਂਕਿ ਹਾਲਾਤ ਅਜਿਹੇ ਸਨ ਕਿ ਸਿੱਖਾਂ ਨੂੰ ਲੰਬਾ ਸਮਾਂ ਜੰਗਲ-ਵੇਲਿਆਂ ਵਿਚ ਗੁਜ਼ਾਰਨਾ ਪਿਆ। ਇਸ ਸਮੇਂ ਦੌਰਾਨ ਗੁਰਦੁਆਰਿਆਂ ਤੇ ਹੋਰ ਸਿੱਖ ਧਾਰਮਿਕ ਅਸਥਾਨਾਂ ਉਪਰ ਨਿਰਮਲੇ ਤੇ ਉਦਾਸੀ ਮਹੰਤਾਂ ਨੇ ਸੇਵਾ-ਸੰਭਾਲ ਕੀਤੀ। ਇਹ ਸੰਪਰਦਾਵਾਂ ਸਨਾਤਨੀ ਧਰਮ-ਕਰਮ ਦੇ ਵਧੇਰੇ ਨੇੜੇ ਸਨ ਜਿਸ ਕਰਕੇ ਸਨਾਤਨੀ ਰਹੁ-ਰੀਤਾਂ ਦਾ ਹੋਣਾ ਸੁਭਾਵਿਕ ਸੀ। ਸਿੱਖ ਮਿਸਲਾਂ ਉਪਰੰਤ ਮਹਾਰਾਜਾ ਰਣਜੀਤ ਸਿੰਘ ਦੇ ਜੀਵਨ-ਕਾਲ ਵਿਚ ਵੀ ਸਨਾਤਨੀ ਧਰਮ ਦਾ ਪ੍ਰਭਾਵ ਸਿੱਖਾਂ ਦੇ ਜੀਵਨ ਵਿਚ ਹੋਰ ਪੈਣ ਲੱਗ ਪਿਆ ਸੀ ਪਰ ਸੰਨ ੧੮੭੨ ਈ. ਤਕ ਤਾਂ ਸਿੱਖਾਂ ਦੇ ਕਰਮ-ਧਰਮ ਸਪੱਸ਼ਟ ਰੂਪ ਵਿਚ ਸਨਾਤਨੀ ਹੋ ਗਏ ਸਨ। ਇਥੇ ਹੀ ਬਸ ਨਹੀਂ, ਇਸ ਸਮੇਂ ਸ਼ਬਦ-ਗੁਰੂ ਦੀ ਥਾਂ ਦੇਹਧਾਰੀ ਪਰੰਪਰਾ ਵੀ ਪ੍ਰਬਲ ਹੋ ਰਹੀ ਸੀ। ਸੋਢੀ ਤੇ ਬੇਦੀ ਜੋ ਗੁਰੂ ਵੰਸ਼ ਵਿਚੋਂ ਸਨ, ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਹਜ਼ੂਰੀ ਵਿਚ ਗੱਦੀਆਂ ਲਾ ਕੇ ਬੈਠਣ ਲੱਗ ਪਏ ਸਨ ਤੇ

ਆਪਣੇ ਆਪ ਨੂੰ ਗੁਰੂ ਤੁੱਲ ਮੱਥੇ ਵੀ ਟਿਕਾਉਂਦੇ ਸਨ। ਕੁਝ ਅਜਿਹੀਆਂ ਰੀਤਾਂ ਕੀਤੀਆਂ ਜਾਣ ਲੱਗੀਆਂ ਜੋ ਗੁਰਮਤਿ ਸਿਧਾਂਤਾਂ ਦੇ ਬਿਲਕੁਲ ਉਲਟ ਸਨ।

ਦੂਜੇ ਪਾਸੇ ਅੰਗਰੇਜ਼ ਸਰਕਾਰ ਦੁਆਰਾ ਈਸਾਈ ਮਤ ਦਾ ਪ੍ਰਚਾਰ ਪੂਰੇ ਜ਼ੋਰ ਨਾਲ ਕੀਤਾ ਜਾ ਰਿਹਾ ਸੀ, ਕਿਉਂਕਿ ਮਹਾਰਾਜਾ ਰਣਜੀਤ ਸਿੰਘ ਤੇ ਉਨ੍ਹਾਂ ਦੀ ਮੌਤ ਤੋਂ ਬਾਅਦ ਸਿੱਖਾਂ ਤੇ ਅੰਗਰੇਜ਼ਾਂ ਦੀਆਂ ਕੁਝ ਲੜਾਈਆਂ ਉਪਰੰਤ ਅੰਗਰੇਜ਼ ਹਕੂਮਤ ਨੇ ਪੰਜਾਬ ਨੂੰ ਪੂਰੀ ਤਰ੍ਹਾਂ ਆਪਣੇ ਅਧੀਨ ਕਰ ਲਿਆ ਸੀ ਪਰ ਉਨ੍ਹਾਂ ਨੂੰ ਇਹ ਅਨੁਭਵ ਹੋ ਗਿਆ ਸੀ ਕਿ ਸਿੱਖ ਇਕ ਜੁਝਾਰੂ, ਅਣਖੀਲੀ, ਈਨ ਨਾ ਮੰਨਣ ਤੇ ਗੈਰਤ ਨਾਲ ਜੀਉਣ ਵਾਲੀ ਕੌਮ ਹੈ। ਇਸ ਨੂੰ ਤੋਪਾਂ ਨਾਲ ਨਹੀਂ ਬਲਕਿ ਪਿਆਰ ਨਾਲ ਕਾਬੂ ਕੀਤਾ ਜਾ ਸਕਦਾ ਹੈ। ਅੰਗਰੇਜ਼ ਲੋਕ ਕਿਸੇ ਖੇਤਰ ਨੂੰ ਆਪਣੇ ਅਧੀਨ ਕਰਨ ਲਈ ਪਹਿਲਾਂ ਉੱਥੇ ਦੇ ਸਭਿਆਚਾਰ, ਖਿੱਤੇ ਤੇ ਹੋਰ ਇਤਿਹਾਸ ਬਾਰੇ ਜਾਣਕਾਰੀ ਇਕੱਤਰ ਕਰਦੇ ਸਨ ਤੇ ਫਿਰ ਉਸ ਅਨੁਸਾਰ ਹੀ ਆਪਣੀ ਅਗਲੀ ਰਣਨੀਤੀ ਤਿਆਰ ਕਰਦੇ ਸਨ। ਇਸ ਲਈ ਉਨ੍ਹਾਂ ਨੇ ਪੰਜਾਬ ਵਿਚ ਵੀ ਆਪਣੀਆਂ ਜੜ੍ਹਾਂ ਡੂੰਘੀਆਂ ਕਰਨ ਲਈ ਪਹਿਲਾਂ ਸਿੱਖਾਂ ਨੂੰ ਉਨ੍ਹਾਂ ਦੇ ਅਮੀਰ ਵਿਰਸੇ ਤੇ ਵਿਰਾਸਤ ਤੋਂ ਵਾਂਝਿਆਂ ਕਰਨ ਦੇ ਉਪਰਾਲੇ ਕੀਤੇ। ਉਨ੍ਹਾਂ ਨੇ ਧਰਮ ਦੀ ਆੜ ਲੈ ਕੇ ਆਪਣੇ ਕੁਝ ਮਿਸ਼ਨਰੀ ਪ੍ਰਚਾਰਕ ਪੰਜਾਬ ਵਿਚ ਸਥਾਪਿਤ ਕੀਤੇ। ਇਸੇ ਮਕਸਦ ਅਧੀਨ ਸਕੂਲਾਂ, ਕਾਲਜਾਂ ਵਿਚ ਵਿਸ਼ੇਸ਼ ਤੌਰ 'ਤੇ ਈਸਾਈ ਮਿਸ਼ਨਰੀਆਂ ਦੁਆਰਾ ਈਸਾਈ ਮਤ ਦਾ ਪ੍ਰਚਾਰ ਆਰੰਭ ਕੀਤਾ ਗਿਆ। ਅੰਗਰੇਜ਼ੀ ਹਕੂਮਤ ਨੇ ਈਸਾਈ ਮਿਸ਼ਨਰੀਆਂ ਨੂੰ ਹਰ ਤਰ੍ਹਾਂ ਦੀ ਮਦਦ ਦੇ ਕੇ ਉਨ੍ਹਾਂ ਦੀ ਸਹਾਇਤਾ ਨਾਲ ਲੋਕਾਂ ਦਾ ਧਰਮ ਬਦਲਣ ਦੀ ਨੀਤੀ ਅਪਣਾਈ। ਇਸ ਉਦੇਸ਼ ਦੀ ਪੂਰਤੀ ਲਈ ਉਨ੍ਹਾਂ ਨੇ ਸਿੱਖਾਂ ਦੇ ਮਹਾਨ ਕੇਂਦਰ ਸ੍ਰੀ ਅੰਮ੍ਰਿਤਸਰ ਸਾਹਿਬ ਨੂੰ ਮੁਖ ਕੇਂਦਰ ਵਜੋਂ ਚੁਣਿਆ। ਇਸ ਗੱਲ ਦਾ ਇਤਿਹਾਸ ਗਵਾਹ ਹੈ ਕਿ ਜਦੋਂ ਵੀ ਕਿਸੇ ਗ਼ੈਰ ਸਿੱਖ ਸ਼ਾਸਕ ਜਾਂ ਰਾਜਸੀ ਸੱਤਾ ਨੇ ਸਿੱਖਾਂ ਨੂੰ ਨੇਸ-ਤੋ-ਨਾਬੂਦ ਕਰਨਾ ਚਾਹਿਆ, ਤਾਂ ਉਨ੍ਹਾਂ ਨੇ ਸਭ ਤੋਂ ਪਹਿਲਾਂ ਸਿੱਖਾਂ ਦੇ ਇਸ ਮਹਾਨ ਕੇਂਦਰ ਨੂੰ ਹੀ ਆਪਣਾ ਨਿਸ਼ਾਨਾਂ ਬਣਾਇਆ। ਇਸ ਲਈ ਅੰਗਰੇਜ਼ਾਂ ਨੇ ਸੰਨ ੧੮੫੩ ਈ. ਵਿਚ ਸ੍ਰੀ ਅੰਮ੍ਰਿਤਸਰ ਵਿਖੇ ਉਚੇਚੇ ਤੌਰ 'ਤੇ ਇਕ ਮਿਸ਼ਨਰੀ ਸਕੂਲ ਖੋਲ੍ਹਿਆ। ਇਸ ਤੋਂ ਇਲਾਵਾ ਈਸਾਈਆਂ ਨੇ ਸਿੱਖਾਂ ਉੱਤੇ ਆਪਣੇ ਧਰਮ ਦਾ ਪ੍ਰਭਾਵ ਪਾਉਣ ਲਈ ਗੁਰਦੁਆਰਿਆਂ ਦੇ ਨੇੜੇ ਮਿਸ਼ਨਰੀ ਸਕੂਲਾਂ ਤੇ ਸੈਂਟਰਾਂ ਵਾਸਤੇ ਥਾਵਾਂ ਵੀ ਕਿਰਾਏ 'ਤੇ ਲੈ ਲਈਆਂ ਸਨ ਤਾਂ ਕਿ ਆਪਣੀਆਂ ਗਤੀਵਿਧੀਆਂ ਦਾ ਸਿੱਖਾਂ ਉਪਰ ਪ੍ਰਭਾਵ ਪਾਇਆ ਜਾ ਸਕੇ। ਈਸਾਈ ਸਕੂਲਾਂ ਵਿਚ ਵਿਦਿਆ ਪ੍ਰਾਪਤ ਕਰਨ ਵਾਲੇ ਸਿੱਖ ਵਿਦਿਆਰਥੀ ਈਸਾਈ ਮਤ ਨੂੰ ਚੰਗਾ ਸਮਝਣ ਲੱਗੇ ਤੇ ਉਨ੍ਹਾਂ ਦਾ ਝੁਕਾਅ ਈਸਾਈ ਧਰਮ ਵੱਲ ਵਧਣ ਲੱਗਾ ਪਿਆ।

ਸੰਨ ੧੮੫੩ ਈ. ਵਿਚ ਹੀ ਮਹਾਰਾਜਾ ਦਲੀਪ ਸਿੰਘ ਨੂੰ ਵੀ ਈਸਾਈ ਧਰਮ ਦੇ ਪ੍ਰਭਾਵ ਥੱਲੇ ਲਿਆ ਕੇ ਈਸਾਈ ਬਣਾ ਦਿੱਤਾ ਗਿਆ। ਕੁਝ ਸਾਲਾਂ ਬਾਅਦ ਕਪੂਰਥਲਾ ਦੇ ਰਾਜੇ ਦਾ ਭਤੀਜਾ ਕੰਵਰ ਹਰਨਾਮ ਸਿੰਘ ਵੀ ਈਸਾਈ ਬਣ ਗਿਆ ਸੀ। ਇਸ ਤਰ੍ਹਾਂ ਈਸਾਈਆਂ ਦਾ ਪ੍ਰਭਾਵ ਵਧਦਾ ਗਿਆ ਤੇ ਸਿੱਖ ਈਸਾਈ ਧਰਮ ਵਿਚ ਪਰਿਵਰਤਤ ਹੋਣ ਲੱਗ ਪਏ ਸਨ।

ਸੰਨ ੧੮੭੩ ਨੂੰ ਸ੍ਰੀ ਅੰਮ੍ਰਿਤਸਰ ਸਾਹਿਬ ਦੇ ਈਸਾਈ ਮਿਸ਼ਨ ਸਕੂਲ ਦੇ ਚਾਰ ਸਿੱਖ ਵਿਦਿਆਰਥੀਆਂ ਆਇਆ ਸਿੰਘ, ਅਤਰ ਸਿੰਘ, ਸਾਧੂ ਸਿੰਘ ਤੇ ਸੰਤੋਖ ਸਿੰਘ, ਜੋ ਚੰਗੇ ਸਿੱਖ ਘਰਾਣਿਆਂ ਨਾਲ ਸਬੰਧ ਰੱਖਦੇ ਸਨ ਨੇ ਈਸਾਈ ਧਰਮ ਵਿਚ ਸ਼ਾਮਲ ਹੋਣ ਦੀ ਇੱਛਾ ਪ੍ਰਗਟ ਕੀਤੀ। ਪਰ ਕੁਝ ਸਿਆਣੇ ਸਿੱਖ ਮੁਖੀਆਂ ਨੇ ਇਨ੍ਹਾਂ ਨੂੰ ਸਮਝਾ ਕੇ ਅਜਿਹਾ ਕਰਨ ਤੋਂ ਰੋਕ ਲਿਆ। ਇਸ ਘਟਨਾ ਨੇ ਸਿੱਖਾਂ ਦੇ ਦਿਲ ਹਲੂਣ ਕੇ ਰੱਖ ਦਿੱਤੇ ਤੇ ਉਨ੍ਹਾਂ ਨੂੰ ਤੁਰੰਤ ਕੁਝ ਕਰਨ ਲਈ ਮਜ਼ਬੂਰ ਕੀਤਾ। ਇਹ ਗੱਲ ਅਜੇ ਠੰਡੀ ਵੀ ਨਹੀਂ ਪਈ ਸੀ ਕਿ ਦੂਜੇ ਪਾਸੇ ਪੰਡਿਤ ਸ਼ਰਧਾ ਰਾਮ ਫਿਲੌਰੀ, ਜੋ ਅੰਗਰੇਜ਼ ਹਕੂਮਤ ਦਾ ਨਮਕ ਖੁਆਰ ਸੀ, ਨੂੰ ਅੰਗਰੇਜ਼ਾਂ ਨੇ ਸਿੱਖਾਂ ਦਾ ਇਤਿਹਾਸ ਲਿਖਣ ਦਾ ਵੀ ਕੰਮ ਸੌਂਪਿਆ ਹੋਇਆ ਸੀ। ਇਹ

ਸਿੱਖ ਧਰਮ ਪ੍ਰਤੀ ਚੰਗੀਆਂ ਭਾਵਨਾਵਾਂ ਨਹੀਂ ਰੱਖਦਾ ਸੀ। ਇੱਥੇ ਹੀ ਬਸ ਨਹੀਂ ਇਸ ਨੇ ਸ੍ਰੀ ਅੰਮ੍ਰਿਤਸਰ ਵਿਖੇ ਸਿੱਖ ਧਰਮ ਦੇ ਵਿਰੁੱਧ ਅਤੇ ਗੁਰੂ ਸਾਹਿਬਾਨ ਬਾਰੇ ਅਪੱਤੀਜਨਕ ਸ਼ਬਦ ਬੋਲ ਕੇ ਬਲਦੀ 'ਤੇ ਤੇਲ ਪਾਉਣ ਵਾਲਾ ਕੰਮ ਕਰ ਦਿੱਤਾ। ਇਨ੍ਹਾਂ ਘਟਨਾਵਾਂ ਨੇ ਸਿੰਘ ਸਭਾ ਲਹਿਰ ਨੂੰ ਜਨਮ ਦਿੱਤਾ ਤੇ ਸੰਨ ੧੮੭੩ ਨੂੰ ਸ. ਠਾਕੁਰ ਸਿੰਘ ਸੰਧਾਵਾਲੀਏ ਦੀ ਅਗਵਾਈ ਵਿਚ ਸ੍ਰੀ ਅੰਮ੍ਰਿਤਸਰ ਵਿਖੇ ਬਾਬਾ ਖੇਮ ਸਿੰਘ ਬੇਦੀ, ਗਿਆਨੀ ਹਜ਼ਾਰਾ ਸਿੰਘ, ਗਿਆਨੀ ਗਿਆਨ ਸਿੰਘ, ਗਿਆਨੀ ਸਰਦੂਲ ਸਿੰਘ ਤੇ ਕੰਵਰ ਬਿਕ੍ਰਮ ਸਿੰਘ ਕਪੂਰਥਲਾ ਆਦਿ ਨੇ ਸਿੰਘ ਸਭਾ ਦੀ ਸਥਾਪਨਾ ਕੀਤੀ। ਇਸ ਸਭਾ ਦੇ ਪ੍ਰਧਾਨ ਠਾਕੁਰ ਸਿੰਘ ਸੰਧਾਵਾਲੀਆ ਅਤੇ ਸਕੱਤਰ ਗਿਆਨੀ ਗਿਆਨ ਸਿੰਘ ਨੂੰ ਬਣਾਇਆ ਗਿਆ।

ਸਿੰਘ ਸਭਾ ਦੀ ਸਥਾਪਨਾ ਸਮੇਂ ਕੁਝ ਉਦੇਸ਼ ਮਿਥੇ ਗਏ, ਜਿਵੇਂ- 'ਸਿੱਖ ਧਰਮ ਦੀ ਪਵਿੱਤਰਤਾ ਨੂੰ ਮੁੜ ਸਥਾਪਿਤ ਕਰਨਾ, ਸਿੱਖ ਧਰਮ ਅਤੇ ਸਮਾਜ ਵਿਚ ਆਈਆਂ ਕੁਰੀਤੀਆਂ ਨੂੰ ਦੂਰ ਕਰਕੇ ਗੁਰਮਤਿ ਦੀ ਅਸਲ ਮਰਯਾਦਾ ਨੂੰ ਸਥਾਪਿਤ ਕਰਨਾ, ਸਿੱਖ ਪੰਥ ਵਿਚ ਆ ਵੜੇ 'ਜਾਤੀ-ਅਭਿਮਾਨ', ਝੂਠੇ ਵਹਿਮਾਂ-ਭਰਮਾਂ, ਅਗਿਆਨਤਾ ਤੇ ਅਨਪੜ੍ਹਤਾ ਨੂੰ ਦੂਰ ਕਰਨਾ, ਵੱਖ-ਵੱਖ ਥਾਵਾਂ 'ਤੇ ਨਿੱਜੀ ਗੁਰੂ-ਡੰਮ ਫੈਲਾ ਰਹੇ ਬੇਦੀਆਂ, ਸੋਢੀਆਂ, ਭੱਲਿਆਂ, ਮਨ-ਮੱਤੀ ਮਹੰਤਾਂ, ਪੁਜਾਰੀਆਂ, ਪਾਖੰਡੀ ਸਾਧਾਂ ਤੇ ਸੰਤਾਂ ਦਾ ਸੁਧਾਰ ਕਰਕੇ ਉਨ੍ਹਾਂ ਨੂੰ ਨਿਰੋਲ ਗੁਰਮਤਿ ਪ੍ਰਚਾਰ ਕਰਨ ਲਈ ਪ੍ਰੇਰਨਾ, ਤਾਂ ਜੋ ਸਮੂਹ ਖ਼ਾਲਸਾ ਪੰਥ ਇਕਮੁੱਠ ਹੋ ਕੇ ਪਹਿਲੇ ਵਾਂਗ ਪੂਰਨ ਤੌਰ 'ਤੇ ਜਥੇਬੰਦ ਹੋ ਸਕੇ, ਸਿੱਖ ਧਰਮ ਦੀਆਂ ਧਾਰਮਿਕ ਤੇ ਇਤਿਹਾਸਕ ਪੁਸਤਕਾਂ ਨੂੰ ਸੰਪਾਦਨ ਤੇ ਪ੍ਰਕਾਸ਼ਤ ਕਰਨਾ, ਈਸਾਈ ਮਤ ਵਿਚ ਸ਼ਾਮਲ ਹੋਏ ਸਿੱਖਾਂ ਨੂੰ ਸਿੱਖ ਧਰਮ ਵਿਚ ਵਾਪਸ ਲਿਆਉਣਾ, ਪੰਜਾਬੀ ਭਾਸ਼ਾ ਦਾ ਵਿਕਾਸ ਅਤੇ ਪ੍ਰਸਾਰ ਕਰਨਾ, ਅੰਗਰੇਜ਼ਾਂ ਨੂੰ ਸਿੱਖਾਂ ਦੀ ਵਿਦਿਅਕ ਨੀਤੀ ਤੋਂ ਜਾਣੂ ਕਰਵਾਉਣਾ ਅਤੇ ਉਨ੍ਹਾਂ ਦਾ ਸਹਿਯੋਗ ਪ੍ਰਾਪਤ ਕਰਨਾ ਆਦਿ।

ਸਿੰਘ ਸਭਾ ਅੰਮ੍ਰਿਤਸਰ ਤੋਂ ਬਾਅਦ ਸਿੰਘ ਸਭਾ ਲਾਹੌਰ ਹੋਂਦ ਵਿਚ ਆਈ। ਇਸ ਤੋਂ ਬਾਅਦ ਹੋਰ ਕਿੰਨੀਆਂ ਹੀ ਸਿੰਘ ਸਭਾਵਾਂ ਦੀ ਸਥਾਪਨਾ ਹੋਈ ਤੇ ਕਈ ਸ੍ਰੀ ਗੁਰੂ ਸਿੰਘ ਸਭਾ ਗੁਰਦੁਆਰਾ ਸਾਹਿਬ ਵੀ ਬਣੇ। ਸਿੰਘ ਸਭਾ ਲਾਹੌਰ ਦੇ ਪ੍ਰਧਾਨ ਦੀਵਾਨ ਬੂਟਾ ਸਿੰਘ ਤੇ ਸਕੱਤਰ ਪ੍ਰੋ. ਗੁਰਮੁਖ ਸਿੰਘ ਨੂੰ ਬਣਾਇਆ ਗਿਆ। ਸਿੰਘ ਸਭਾ ਲਾਹੌਰ ਦੇ ਬਣਦਿਆਂ ਹੀ ਅੰਗਰੇਜ਼ ਸਰਕਾਰ ਨੂੰ ਹੱਥਾਂ ਪੈਰਾਂ ਦੀ ਪੈ ਗਈ ਤੇ ਉਨ੍ਹਾਂ ਨੇ ਇਸ ਵਿਚ ਘੁਸਪੈਠ ਕਰਨ ਦੇ ਯਤਨ ਕੀਤੇ। ਪ੍ਰੋ. ਪਿਆਰਾ ਸਿੰਘ ਪਦਮ ਲਿਖਦੇ ਹਨ ਕਿ ਨਾਮਧਾਰੀ ਲਹਿਰ ਤੋਂ ਘਾਬਰੀ ਹੋਈ ਫਿਰੰਗੀ ਸਰਕਾਰ ਸਿੱਖਾਂ ਦੀ ਹਰ ਜਥੇਬੰਦੀ ਵਿਚ ਇਨਕਲਾਬ ਦੀ ਬੂ ਦੇਖਦੀ ਸੀ, ਇਸ ਲਈ ਸਿੰਘ ਸਭਾ ਲਾਹੌਰੋਂ ਬਣਦਿਆਂ ਹੀ ਸਰਕਾਰ ਨੇ ਆਪਣੇ ਅਸਰ ਰਸੂਖ ਵਾਲੇ ਬੰਦੇ ਇਸ ਵਿਚ ਸ਼ਾਮਲ ਹੋਣ ਲਈ ਪ੍ਰੇਰੇ ਤਾਂ ਕਿ ਕੋਈ ਸਰਕਾਰ ਵਿਰੋਧੀ ਸਰਗਰਮੀ ਬਿਲਕੁਲ ਨਾ ਹੋ ਸਕੇ।

ਸਿੰਘ ਸਭਾ ਅੰਮ੍ਰਿਤਸਰ ਤੇ ਲਾਹੌਰ ਨੇ ਸਾਂਝੇ ਰੂਪ ਵਿਚ ਸਿੱਖਾਂ ਦੇ ਵਿਦਿਅਕ ਹਿੱਤਾਂ ਦੀ ਸੰਭਾਲ ਲਈ ਇਕ ਵਿਦਿਅਕ ਕਮੇਟੀ ਬਣਾਈ। ਇਨ੍ਹਾਂ ਸਭਾਵਾਂ ਨੇ ਪੂਰੇ ਜ਼ੋਰ-ਸ਼ੋਰ ਨਾਲ ਜਿੱਥੇ ਧਾਰਮਿਕ ਤੇ ਸਮਾਜ ਸੁਧਾਰਕ ਕਾਰਜ ਕੀਤੇ, ਉੱਥੇ ਸਿੱਖ ਸਕੂਲ, ਕਾਲਜ ਤੇ ਇਸਤਰੀਆਂ ਲਈ ਪਾਠਸ਼ਾਲਾਵਾਂ ਖੋਲ੍ਹੀਆਂ। ਵੱਡੀਆਂ ਨਾਮਵਰ ਵਿਦਿਅਕ ਸੰਸਥਾਵਾਂ (ਜਿਵੇਂ ਪੰਜਾਬ ਯੂਨੀਵਰਸਿਟੀ ਲਾਹੌਰ, ਖ਼ਾਲਸਾ ਕਾਲਜ ਅੰਮ੍ਰਿਤਸਰ ਆਦਿ) ਹੋਂਦ ਵਿਚ ਆਈਆਂ। ਇਸ ਤੋਂ ਇਲਾਵਾ ਪੰਜਾਬੀ ਭਾਸ਼ਾ, ਗੁਰਮੁਖੀ ਸ੍ਰੋਤਾਂ ਨੂੰ ਸ਼ੁੱਧ ਰੂਪ ਵਿਚ ਸੰਪਾਦਤ ਕਰਵਾਇਆ ਤੇ ਨਵੀਂ ਸਿੱਖ ਵਿਚਾਰਧਾਰਾ ਅਨੁਸਾਰ ਗਿਆਨੀ ਗਿਆਨ ਸਿੰਘ ਦਾ 'ਸ੍ਰੀ ਗੁਰ ਪੰਥ ਪ੍ਰਕਾਸ਼', 'ਤਵਾਰੀਖ਼ ਗੁਰੂ ਖ਼ਾਲਸਾ'; ਪੰਡਿਤ ਤਾਰਾ ਸਿੰਘ ਨਰੋਤਮ ਦਾ 'ਗੁਰਮਤਿ ਨਿਰਣਯ ਸਾਗਰ', 'ਗੁਰੂ ਗਿਰਾਰਥ ਕੋਸ਼' ਤੇ 'ਗੁਰ ਤੀਰਥ ਸੰਗ੍ਰਹਿ' ਆਦਿ ਮਹੱਤਵ ਪੂਰਨ ਪੁਸਤਕਾਂ ਪ੍ਰਕਾਸ਼ਤ ਕੀਤੀਆਂ। ਪੰਜਾਬੀ ਭਾਸ਼ਾ ਦੇ ਪ੍ਰਚਾਰ-ਪ੍ਰਸਾਰ ਲਈ 'ਗੁਰਮੁਖੀ ਅਖ਼ਬਾਰ', 'ਖ਼ਾਲਸਾ ਅਖ਼ਬਾਰ', 'ਖ਼ਾਲਸਾ ਸਮਾਚਾਰ', ਖ਼ਾਲਸਾ ਗਜ਼ਟ (ਉਰਦੂ) ਤੇ ਮਾਸਿਕ ਪੱਤਰ 'ਵਿਦਯਾਰਕ' ਨਵੇਂ ਰਸਾਲੇ, ਅਖ਼ਬਾਰਾਂ ਤੇ ਸਮਾਚਾਰ ਪੱਤਰਾਂ

ਦੀ ਪ੍ਰਕਾਸ਼ਨਾ ਹੀ ਨਹੀਂ ਕੀਤੀ, ਬਲਕਿ ਪੰਜਾਬੀ ਪੱਤਰਕਾਰੀ ਦਾ ਵੀ ਮੁੱਢ ਬੰਨ੍ਹਿਆ। ਇਨ੍ਹਾਂ ਕਾਰਜਾਂ ਨੂੰ ਅੰਜ਼ਾਮ ਤਕ ਪਹੁੰਚਾਉਣ ਲਈ ਖ਼ਾਲਸਾ ਪ੍ਰੈੱਸ ਲਾਹੌਰ ਵੀ ਲਗਾਈ ਗਈ। ਇਸ ਦੇ ਨਾਲ ਹੀ ਖ਼ਾਲਸਾ ਟ੍ਰੈਕਟ ਸੁਸਾਇਟੀ ਦੀ ੧੮੯੪ ਈ. ਵਿਚ ਸਥਪਾਨਾ ਕੀਤੀ ਜਿਸ ਨੇ ਸਿੱਖ ਪੰਥ ਦੇ ਵੱਖ-ਵੱਖ ਵਿਸ਼ਿਆਂ ਉਪਰ ਹਜ਼ਾਰਾਂ ਟ੍ਰੈਕਟ ਛਾਪ ਕੇ ਸਾਹਿਤ ਸਿਰਜਨਾ ਵਿਚ ਭਾਰੀ ਯੋਗਦਾਨ ਪਾਇਆ।

ਸਿੰਘ ਸਭਾ ਲਹਿਰ ਦੀ ਸਫਲਤਾ ਪੰਥਕ ਜਜ਼ਬਾ, ਅਮਲੀ ਤੇ ਠੋਸ ਗੁਰਮਤਿ ਪ੍ਰਚਾਰ ਅਤੇ ਨਿਰਸੁਆਰਥ ਮਨੋਰਥਾਂ ਦੀ ਪ੍ਰਾਪਤੀ ਦੇ ਫਲਸਰੂਪ ਸੀ। ਦੂਜਾ ਸਿੰਘ ਸਭਾ ਲਹਿਰ ਦੇ ਮੋਢੀ ਸੇਵਕ, ਉਹ ਗੁਰਮੁਖ ਆਗੂ ਸਨ ਜਿਹੜੇ ਅੰਦਰੋਂ-ਬਾਹਰੋਂ ਨਿਰਮਲ, ਪਰਉਪਕਾਰ ਦੀ ਮੂਰਤ, ਨਿਸ਼ਕਾਮ ਸੇਵਕ ਤੇ ਨਾਮ ਬਾਣੀ ਦੇ ਰਸੀਏ ਸਨ। ਜਿਨ੍ਹਾਂ ਨੇ ਆਪਣੇ ਦਿਲਾਂ ਅੰਦਰ ਦੇਸ਼ ਪਿਆਰ, ਕੌਮ ਤੇ ਪੰਥ ਦੀ ਭਲਿਆਈ ਹਿਤ ਆਪਣੇ ਆਰਾਮ ਦੀ ਪ੍ਰਵਾਹ ਨਾ ਕਰਦਿਆਂ ਅਹਿਮ ਕਾਰਜ ਕੀਤੇ।

ਸਿੰਘ ਸਭਾ ਲਹਿਰ ਨੇ ਕਿੰਨੇ ਹੀ ਸਿੱਖ ਵਿਦਵਾਨ, ਮਹਾਨ ਬੁਲਾਰੇ, ਸਮਾਜ ਸੁਧਾਰਕ ਤੇ ਸਾਹਿਤਕਾਰ ਪੈਦਾ ਕੀਤੇ ਹਨ। ਸਿੰਘ ਸਭਾ ਲਹਿਰ ਨੂੰ ਸਿਖਰਾਂ 'ਤੇ ਪਹੁੰਚਾਉਣ ਵਾਲੇ ਸਰਗਰਮ ਆਗੂ ਪ੍ਰੋ. ਗੁਰਮੁਖ ਸਿੰਘ ਨੇ ਕੁਝ ਹੋਰ ਬੁੱਧੀਜੀਵੀ ਸਾਥੀਆਂ ਦੀ ਸਹਾਇਤਾ ਨਾਲ ਸ੍ਰੀ ਦਰਬਾਰ ਸਾਹਿਬ ਜੀ ਵਿਖੇ, ਜੋ ਬੁੱਤ ਪੂਜਾ ਤੇ ਹੋਰ ਕੁਰੀਤੀਆਂ ਹੋ ਰਹੀਆਂ ਸਨ ਉਨ੍ਹਾਂ ਦਾ ਜ਼ੋਰਦਾਰ ਖੰਡਨ ਕਰਕੇ ਬੰਦ ਕਰਵਾਈਆਂ। 'ਸਿੰਘ ਸਭਾ ਲਹਿਰ' ਨੇ ਜਿੱਥੇ ਗੁਰਦੁਆਰਾ ਪ੍ਰਬੰਧ ਸੁਧਾਰ, ਸਮਾਜਿਕ ਬੁਰਾਈਆਂ ਨੂੰ ਦੂਰ ਕਰਨ ਤੇ ਵਿਦਿਅਕ ਖੇਤਰ ਵਿਚ ਅਹਿਮ ਕਾਰਜ ਕੀਤੇ, ਉੱਥੇ ਇਸ ਦੇ ਪ੍ਰਚਾਰ-ਪ੍ਰਸਾਰ ਨੇ ਸਮਾਜ ਸੁਧਾਰ ਲਹਿਰ, ਅਕਾਲੀ ਲਹਿਰ ਤੇ ਬਬਰ ਅਕਾਲੀ ਲਹਿਰ ਜਿਹੀਆਂ ਐਸੀਆਂ ਲਹਿਰਾਂ ਨੂੰ ਜਨਮ ਦਿੱਤਾ ਜਿਨ੍ਹਾਂ ਨੇ ਸਾਰੇ ਭਾਰਤ ਵਿਚ ਤਰਥੱਲੀ ਮਚਾ ਦਿੱਤੀ। ਅੰਗਰੇਜ਼ ਸਰਕਾਰ ਇਨ੍ਹਾਂ ਲਹਿਰਾਂ ਦੀ ਝਾਲ ਨਾ ਝੱਲ ਸਕੀ ਤੇ ਉਸ ਨੇ ਇਹ ਹਕੀਕਤ ਵੀ ਸਵੀਕਾਰ ਕੀਤੀ ਕਿ ਹੁਣ ਉਸ ਦੇ ਰਾਜ ਨੂੰ ਸਖ਼ਤ ਖ਼ਤਰਾ ਪੈਦਾ ਹੋ ਗਿਆ ਹੈ।

ਸਿੰਘ ਸਭਾ ਲਹਿਰ ਦੀ ਕਿੰਨੀ ਗੌਰਵਤਾ ਹੈ? ਉਕਤ ਅਨੁਸਾਰ ਪੜ੍ਹ ਕੇ ਇਸ ਬਾਰੇ ਕੋਈ ਭੁਲੇਖਾ ਨਹੀਂ ਰਹਿ ਜਾਂਦਾ। ਦੂਜਾ ਜਦੋਂ ਅਸੀਂ ਸਮਕਾਲੀ ਤੇ ਪ੍ਰਸਿੱਧ ਇਤਿਹਾਸਕਾਰ ਸਰ ਰਿਚਰਡ ਟੈਂਪਲ, ਡਾਕਟਰ ਟਰੰਪ ਅਤੇ ਮੁਨਸ਼ੀ ਘਨਯਾ ਲਾਲ ਅਲਖਧਾਰੀ ਆਦਿ ਦੀ ਲਿਖਤ ਪੜ੍ਹਦੇ ਹਾਂ ਕਿ ਉਨ੍ਹਾਂ ਨੇ ਪ੍ਰਤੱਖ ਤੱਥਾਂ ਤੇ ਅੰਕੜਿਆਂ ਦੇ ਅਧਾਰਿਤ ਇਹ ਅੰਦਾਜ਼ਾ ਲਗਾਇਆ ਸੀ ਕਿ 'ਸਿੱਖ ਧਰਮ ਛੇਤੀ ਹੀ ਬਿਨਸ ਜਾਏਗਾ। ਪਰ ਸਿੰਘ ਸਭਾ ਲਹਿਰ ਨੇ ਸਿੱਖਾਂ ਦਾ ਕਾਇਆ ਕਲਪ ਕਰਨ ਵਿਚ ਇਕ ਚਮਤਕਾਰ ਕਰ ਦਿਖਾਇਆ।' ਇਸ ਲਹਿਰ ਨੇ ਇਕੱਲਾ ਗੁਰਦੁਆਰਾ ਸੁਧਾਰ, ਧਾਰਮਿਕ ਮਰਯਾਦਾ ਦੀ ਬਹਾਲੀ ਜਾਂ ਸਮਾਜਿਕ ਸੁਧਾਰ ਹੀ ਨਹੀਂ ਕੀਤੇ, ਬਲਕਿ ਦੇਸ਼ ਦੀ ਅਜ਼ਾਦੀ ਲਈ ਲੋਕਾਂ ਵਿਚ ਨਵਾਂ ਜੋਸ਼ ਤੇ ਉਤਸ਼ਾਹ ਭਰਿਆ। ਪੰਜਾਬ ਦੀ ਇਹ ਇਕ ਅਜਿਹੀ ਲਹਿਰ ਬਣ ਗਈ ਸੀ ਜਿਸ ਨੇ ਸਿੱਖ ਜਗਤ ਵਿਚ ਹੀ ਨਹੀਂ, ਬਲਕਿ ਸਾਰੇ ਪੰਜਾਬ ਤੇ ਭਾਰਤ ਵਿਚ ਨਵ-ਜਾਗ੍ਰਿਤੀ ਲਿਆਂਦੀ। ਇਸ ਨੇ ਜਿੱਥੇ ਪੰਜਾਬ ਦੇ ਸਿੱਖ ਵਰਗ ਨੂੰ ਮੁੜ ਆਪਣੇ ਵਿਰਸੇ ਨਾਲ ਜੋੜਿਆ, ਉੱਥੇ ਭਾਰਤ ਵਾਸੀਆਂ ਨੂੰ ਆਪਣਾ ਦੇਸ਼ ਅਜ਼ਾਦ ਕਰਵਾਉਣ ਵਿਚ ਵੀ ਨਵੀਆਂ ਪੈੜਾਂ ਪਾਈਆਂ।

■

# ਸਿੰਘ ਸਭਾ ਲਹਿਰ ਦੇ ਉਦੇਸ਼ ਅਤੇ ਪ੍ਰਾਪਤੀਆਂ

*-ਡਾ. ਸਰਬਜੀਤ ਸਿੰਘ**

੧੮੪੬ ਈ. ਵਿਚ ਪਹਿਲੀ ਐਂਗਲੋ ਸਿੱਖ ਜੰਗ ਹੋਈ ਜਿਸ ਵਿਚ ਕੁਝ ਗੱਦਾਰ ਜਰਨੈਲਾਂ ਕਾਰਨ ਸਿੱਖ ਫੌਜ ਦੀ ਹਾਰ ਹੋਈ ਸੀ ਪਰ ਅੰਗ੍ਰੇਜ਼ਾਂ ਨੇ ਪੰਜਾਬ 'ਤੇ ਸਿੱਧੇ ਰੂਪ ਵਿਚ ਕਬਜ਼ਾ ਨਹੀਂ ਸੀ ਕੀਤਾ ਅਤੇ ਉਹਨਾਂ ਨੇ ਮਹਾਰਾਜਾ ਦਲੀਪ ਸਿੰਘ ਨੂੰ ਹੀ ਹੁਕਮਰਾਨ ਮੰਨ ਕੇ ਰਾਜ ਚਲਾਉਣ ਨੂੰ ਤਰਜੀਹ ਦਿੱਤੀ ਭਾਵੇਂ ਕਿ ਅਸਲ ਸ਼ਕਤੀਆਂ ਅੰਗਰੇਜ਼ ਰੈਜੀਡੈਂਟ ਕੋਲ ਹੀ ਸਨ। ੧੮੪੯ ਈ. ਵਿਚ ਰਾਜਾ ਸ਼ੇਰ ਸਿੰਘ ਅਟਾਰੀ ਨੇ ਬਗਾਵਤ ਕਰ ਕੇ, ਅੰਗਰੇਜ਼ਾਂ ਵਿਰੁੱਧ ਦੂਸਰੀ ਐਂਗਲੋ ਸਿੱਖ ਜੰਗ ਗੁਜਰਾਤ ਦੀ ਜਗ੍ਹਾ 'ਤੇ ਕੀਤੀ ਇੱਥੇ ਇਹ ਵਰਣਨਯੋਗ ਹੈ ਕਿ ਸ਼ੇਰ ਸਿੰਘ ਦੇ ਨਾਲ ਹਜ਼ਾਰਾਂ ਉਹੋ ਸਿੱਖ ਮਿਲੇ ਸਨ ਜਿਨ੍ਹਾਂ ਦਾ ਅੰਗਰੇਜ਼ਾਂ ਪ੍ਰਤੀ ਗੁੱਸਾ ਸੀ। ਇਹ ਜੰਗ ਪੰਜਾਬ ਦੇ ਕੇਂਦਰੀ ਖੇਤਰ ਲਾਹੌਰ, ਸ੍ਰੀ ਅੰਮ੍ਰਿਤਸਰ ਤੋਂ ਬਹੁਤ ਦੂਰ ਹੋਈ। ਰਾਜਾ ਸ਼ੇਰ ਸਿੰਘ ਅਟਾਰੀ ਦੀ ਕੋਸ਼ਿਸ਼ ਸੀ ਕਿ ਉਹ ਜੰਗ ਲਾਹੌਰ ਸ੍ਰੀ ਅੰਮ੍ਰਿਤਸਰ ਹੋਵੇ ਪਰ ਅੰਗਰੇਜ਼ਾਂ ਨੇ ਬਾਗੀ ਫੌਜਾਂ ਦੇ ਸਾਰੇ ਰਾਹ ਰੋਕ ਦਿੱਤੇ, ਜੇ ਉਹੋ ਜੰਗ ਕਿਤੇ ਸਿੱਖਾਂ ਦੇ ਕੇਂਦਰੀ ਖੇਤਰ ਵਿਚ ਹੋਈ ਹੁੰਦੀ ਤਾਂ ਜੰਗ ਦੇ ਸਿੱਟੇ ਕੁਝ ਹੋਰ ਹੁੰਦੇ ਅਤੇ ਪੰਜਾਬ ਅਤੇ ਭਾਰਤ ਦਾ ਇਤਿਹਾਸ ਵੀ ਕੁਝ ਹੋਰ ਬਣਦਾ। ਉਸ ਬਗਾਵਤ ਨੇ ਅੰਗਰੇਜ਼ਾਂ ਦਾ ਇੰਨਾ ਨੁਕਸਾਨ ਕੀਤਾ ਸੀ ਅਤੇ ਇੰਨੇ ਅੰਗਰੇਜ਼ ਫੌਜੀ ਮਾਰੇ ਸਨ ਜਿੰਨੇ ਸ਼ਾਇਦ ਪਹਿਲੀ ਐਂਗਲੋ ਸਿੱਖ ਜੰਗ ਵਿਚ ਵੀ ਨਹੀਂ ਸੀ ਹੋਇਆ। ਅੰਗਰੇਜ਼ਾਂ ਨੂੰ ਆਪਣੀ ਜਿੱਤ ਦਾ ਕੋਈ ਭਰੋਸਾ ਨਹੀਂ ਸੀ। ਇਹੋ ਵਜਹ ਸੀ ਉਹਨਾਂ ਨੇ ਆਪਣੇ ਪਹਿਲੇ ਕਮਾਂਡਰ ਇਨ ਚੀਫ਼ ਜਨਰਲ ਰਾਫ ਦੀ ਜਗ੍ਹਾ ਜਨਰਲ ਨੈਪੀਅਰ ਨੂੰ ਬਦਲ ਦਿੱਤਾ ਸੀ ਅਤੇ ਜਨਰਲ ਨੈਪੀਅਰ ਪੰਜਾਬ ਵੱਲ ਚੱਲ ਵੀ ਪਿਆ ਸੀ।

ਪਰ ਇਹਨਾਂ ਦੋਵਾਂ ਜੰਗਾਂ ਵਿਚ ਅਟਾਰੀਵਾਲਾ ਪਰਵਾਰ ਦੀ ਭੂਮਿਕਾ ਬਹੁਤ ਅਹਿਮ ਰਹੀ ਸੀ। ਪਹਿਲੀ ਜੰਗ ਵਿਚ ਸਰਦਾਰ ਸ਼ਾਮ ਸਿੰਘ ਅਟਾਰੀ ਉਸ ਜੰਗ ਦਾ ਨਾਇਕ ਸੀ ਉਸ ਨੇ ਪ੍ਰਣ ਕੀਤਾ ਸੀ ਕਿ ਉਹ ਜੰਗ ਹਾਰ ਕੇ ਅਟਾਰੀ ਵਾਪਿਸ ਨਹੀਂ ਜਾਵੇਗਾ ਅਤੇ ਉਹ ਲੜਦਾ ਹੋਇਆ ਉਸ ਜੰਗ ਵਿਚ ਸ਼ਹੀਦ ਹੋ ਗਿਆ। ਦੂਸਰੀ ਐਂਗਲੋ ਸਿੱਖ ਜੰਗ ਦਾ ਨਾਇਕ ਰਾਜਾ ਸ਼ੇਰ ਸਿੰਘ ਅਟਾਰੀ ਵੀ ਉਸ ਅਟਾਰੀ ਪਰਵਾਰ ਵਿਚੋਂ ਸੀ ਅਤੇ ਉਸ ਜੰਗ ਵਿਚ ਉਸ ਦਾ ਬਜ਼ੁਰਗ ਬਾਪ ਰਾਜਾ ਚਤਰ ਸਿੰਘ ਵੀ ਲੜਿਆ ਸੀ।

੧੮੪੯ ਈ. ਵਿਚ ਪੰਜਾਬ 'ਤੇ ਅੰਗਰੇਜ਼ਾਂ ਨੇ ਪੂਰਾ ਕਬਜ਼ਾ ਕਰ ਕੇ ਆਪਣੇ ਨਵੇਂ ਕਾਨੂੰਨ ਲਾਗੂ ਕੀਤੇ। ਉਹਨਾਂ ਨੇ ਵਿੱਦਿਆ ਪ੍ਰਣਾਲੀ ਬਦਲੀ ਅਤੇ ਪੰਜਾਬ ਵਿਚ ਕਈ ਤਰ੍ਹਾਂ ਦੀਆਂ ਪਾਬੰਦੀਆਂ ਲਾਈਆਂ ਗਈਆਂ। ਉਸ ਸਮੇਂ ਦੇ ਸਿੱਖ ਆਗੂਆਂ ਦੇ ਮਨ ਵਿਚ ਇਸ ਤਰ੍ਹਾਂ ਦੇ ਵਿਚਾਰ ਆਏ ਕਿ ਸਿੱਖ ਧਰਮ ਦਾ ਪ੍ਰਚਾਰ ਅਤੇ ਸਿੱਖ ਬੱਚਿਆਂ ਲਈ ਮਿਆਰੀ ਵਿੱਦਿਆ ਦੇ ਪ੍ਰਬੰਧ ਹੋਣੇ ਚਾਹੀਦੇ ਹਨ ਤਾਂ ਕਿ ਨਵੇਂ ਬਦਲੇ ਸਮਾਜਿਕ ਢਾਂਚੇ ਵਿਚ ਸਿੱਖ ਬੱਚੇ ਭਾਰਤ ਅਤੇ ਦੁਨੀਆਂ ਭਰ ਵਿਚ ਉੱਚੀਆਂ ਪਦਵੀਆਂ 'ਤੇ ਤਾਇਨਾਤ ਹੋ ਸਕਣ। ਸਿੱਖੀ ਦੇ ਪ੍ਰਚਾਰ ਅਤੇ ਸਿੱਖਿਆ ਦੇ ਉਦੇਸ਼ ਨਾਲ ਸਿੰਘ ਸਭਾ ਲਹਿਰ ਸ਼ੁਰੂ ਹੋਈ। ਦਿਲਚਸਪ ਗੱਲ ਇਹ ਹੈ ਕਿ ਇਸ ਸਿੰਘ ਸਭਾ ਲਹਿਰ ਅਤੇ ਉਸ ਤੋਂ ਬਾਅਦ ਇਸ ਵਿਚੋਂ ਹੀ ਸਥਾਪਿਤ ਹੋਏ ਚੀਫ਼ ਖ਼ਾਲਸਾ ਦੀਵਾਨ ਵਿਚ ਫਿਰ ਅਟਾਰੀਵਾਲਾ ਪਰਵਾਰ ਮੋਢੀਆਂ ਵਿਚ ਸੀ। ਸ. ਹਰਬੰਸ ਸਿੰਘ ਅਟਾਰੀ,

**ਆਨਰੇਰੀ ਸਕੱਤਰ, ਐਜੂਕੇਸ਼ਨ ਕਮੇਟੀ, ਚੀਫ਼ ਖਾਲਸਾ ਦੀਵਾਨ, ਸ੍ਰੀ ਅੰਮ੍ਰਿਤਸਰ। ਮੋ: ੭੮੮੯੦੩੯੫੯੬*

ਸਰਦਾਰ ਸ਼ਾਮ ਸਿੰਘ ਦਾ ਪੋਤਰਾ ਸੀ ਅਤੇ ਉਸ ਨੇ ਸਿੰਘ ਸਭਾ ਲਹਿਰ ਨੂੰ ਮਜ਼ਬੂਤ ਕਰਨ ਅਤੇ ਵਧਾਉਣ ਵਿਚ ਵੱਡਾ ਯੋਗਦਾਨ ਪਾਇਆ।

ਅੰਗਰੇਜ਼ਾਂ ਵੱਲੋਂ ਪੰਜਾਬ ਦੇ ਕਬਜ਼ਾ ਕਰਨ ਦਾ ਸਿੱਖ ਕੌਮ ਵਿਚ ਵੱਡਾ ਰੋਸ ਸੀ। ਅੰਗਰੇਜ਼ਾਂ ਆਪਣੀ ਕੂਟਨੀਤੀ ਨਾਲ ਦੇਸ਼ ਵਿੱਚੋਂ ਅਨਪੜ੍ਹਤਾ ਤਾਂ ਦੂਰ ਕਰਨਾ ਚਾਹੁੰਦੇ ਸਨ ਪਰ ਉਹ ਭਾਰਤੀਆਂ ਨੂੰ ਆਪਣੇ ਮੰਤਵਾਂ ਲਈ ਵਰਤਣਾ ਚਾਹੁੰਦੇ ਸਨ। ਉਸ ਵੇਲੇ ਤਕ ਵਿੱਦਿਆ ਸੰਬੰਧੀ ਕੋਈ ਨਿਯਮਤ ਢੰਗ ਦੀ ਪ੍ਰਣਾਲੀ ਨਹੀਂ ਸੀ ਨਾਂ ਹੀ ਕੋਈ ਸਾਂਝਾ ਸਿਲੇਬਸ ਸੀ ਜਿਸ ਨੂੰ ਸਾਰੇ ਪੰਜਾਬ ਵਿਚ ਪੜ੍ਹਿਆ ਜਾਂਦਾ। ਅੰਗਰੇਜ਼ਾਂ ਨੇ ਪਾਦਰੀਆਂ ਨੂੰ ਉਤਸ਼ਾਹਿਤ ਕੀਤਾ ਅਤੇ ਉਹਨਾਂ ਨੇ ਕੁਝ ਈਸਾਈ ਵਿੱਦਿਅਕ ਸੰਸਥਾਵਾਂ ਖੋਲ੍ਹੀਆਂ ਜਿਥੇ ਉਹ ਵਿੱਦਿਆ ਦੇਣ ਦੇ ਨਾਲ ਈਸਾਈ ਧਰਮ ਦਾ ਪ੍ਰਚਾਰ ਵੀ ਕਰਦੇ ਸੀ। ਸਿੱਖਿਆ ਫੈਲਾਉਣ ਲਈ ਅੰਗਰੇਜ਼ ਸਰਕਾਰ ਨੇ ਹੰਟਰ ਕਮੇਟੀ ਦਾ ਗਠਨ ਕੀਤਾ। ਹੰਟਰ ਕਮੇਟੀ ਨੇ ਇਹ ਰਿਪੋਰਟ ਦਿੱਤੀ ਕਿ ਵਧ ਰਹੀਆਂ ਵਿੱਦਿਅਕ ਲੋੜਾਂ ਨੂੰ ਪੂਰਾ ਕਰਨ ਲਈ ਹਿੰਦ-ਵਾਸੀਆਂ ਵੱਲੋਂ ਆਪੋ ਆਪਣੀਆਂ ਵਿੱਦਿਅਕ ਸੰਸਥਾਵਾਂ ਬਣਾਉਣਾ ਹੀ ਸਭ ਤਰੀਕਿਆਂ ਨਾਲੋਂ ਮਹੱਤਵਪੂਰਨ ਸਾਧਨ ਹੈ। ਪਰ ਵਿੱਦਿਆ ਦੇ ਵਧਣ ਦੀ ਇਸ ਇਜਾਜ਼ਤ ਦੇ ਨਾਲ ਉਹਨਾਂ ਨੇ ਬੜੇ ਢੰਗ ਨਾਲ ਇਨ੍ਹਾਂ ਸਕੂਲਾਂ ਵਿਚ ਪੜ੍ਹਾਇਆ ਜਾਣ ਵਾਲਾ ਸਿਲੇਬਸ ਅਤੇ ਵਿੱਦਿਆ ਦਾ ਨਿਰੀਖਣ ਕਰਨ ਦਾ ਅਧਿਕਾਰ ਸਰਕਾਰ ਨੇ ਆਪਣੇ ਕੋਲ ਰੱਖਿਆ।

ਅਸਲ ਵਿਚ ਉਸ ਵਕਤ ਸਿੱਖ ਕੌਮ ਦਾ ਭਵਿੱਖ ਬਹੁਤ ਧੁੰਦਲਾ ਸੀ। ੧੮੪੯ ਵਿਚ ਉਹਨਾਂ ਕੋਲੋਂ ਸਿੱਖ ਰਾਜ ਖੁੱਸਿਆ ਸੀ, ਅੰਗਰੇਜ਼, ਸਿੱਖਾਂ ਦੇ ਨਾ ਸਿਰਫ ਸਮਾਜਿਕ ਸਗੋਂ ਧਾਰਮਿਕ ਕੰਮਾਂ ਵਿਚ ਵੀ ਦਖ਼ਲ ਦੇ ਰਹੇ ਸਨ। ਸਿੱਖ ਆਪਣੇ ਮੂਲ ਕੇਂਦਰ ਤੋਂ ਟੁਟ ਰਹੇ ਸਨ ਅਤੇ ਉਹਨਾਂ ਦਾ ਵਿਸ਼ਵਾਸ ਕਮਜ਼ੋਰ ਹੋ ਰਿਹਾ ਸੀ। ਈਸਾਈ ਧਰਮ ਦੇ ਪ੍ਰਚਾਰ ਨਾਲ ਜਿਥੇ ਪਛੜੇ ਵਰਗਾਂ ਦੇ ਲੋਕ ਈਸਾਈ ਧਰਮ ਵਲ ਆਕ੍ਰਸ਼ਿਤ ਸਨ, ਉੱਥੇ ਉੱਚੀਆਂ ਜਾਤੀਆਂ ਦੇ ਵਰਗਾਂ 'ਤੇ ਵੀ ਇਸ ਦਾ ਪ੍ਰਭਾਵ ਸੀ। ਉਸ ਸਮੇਂ ਵਿਚ ਚਾਰ ਸਿੱਖ ਘਰਾਣਿਆਂ ਦੇ ਬੱਚਿਆਂ ਨੇ ਲਾਹੌਰ ਦੇ ਇਕ ਕਾਲਜ ਵਿਚ ਦਾਖ਼ਲਾ ਲੈਣਾ ਸੀ। ਉਹ ਦਾਖ਼ਲਾ ਲੈਣ ਦੇ ਯੋਗ ਵੀ ਸਨ ਪਰ ਪ੍ਰਬੰਧਕਾਂ ਨੇ ਉਹਨਾਂ ਬੱਚਿਆਂ ਦੇ ਦਾਖ਼ਲਾ ਲੈਣ ਲਈ ਉਹਨਾਂ ਦੇ ਕੇਸ ਕਟਵਾਉਣ ਦੀ ਸ਼ਰਤ ਲਾ ਦਿੱਤੀ ਜਿਸ ਕਰਕੇ ਉਹਨਾਂ ਨੇ ਮਜਬੂਰੀ ਵਿਚ ਇਹ ਫੈਸਲਾ ਵੀ ਲੈ ਲਿਆ। ਪਰ ਉਸ ਵਕਤ ਜਿਹੜੀ ਸਿੰਘ ਸਭਾ ਅੰਮ੍ਰਿਤਸਰ ਸਥਾਪਿਤ ਹੋਈ ਸੀ ਉਹਨਾਂ ਨੇ ਇਸ ਸੰਬੰਧੀ ਸਖਤ ਨੋਟਿਸ ਲਿਆ। ਉਹਨਾਂ ਚਾਰ ਬੱਚਿਆਂ ਦੇ ਨਾਮ ਸਨ ਆਇਆ ਸਿੰਘ, ਅਤਰ ਸਿੰਘ, ਸਾਧੂ ਸਿੰਘ ਅਤੇ ਸੰਤੋਖ ਸਿੰਘ।

ਸ. ਠਾਕਰ ਸਿੰਘ ਸੰਧਾਵਾਲੀਆ ਨੂੰ ਸ੍ਰੀ ਗੁਰੂ ਸਿੰਘ ਸਭਾ ਦਾ ਪਹਿਲਾ ਪ੍ਰਧਾਨ ਅਤੇ ਗਿਆਨੀ ਗਿਆਨ ਸਿੰਘ ਨੂੰ ਸਕੱਤਰ ਬਣਾਇਆ ਗਿਆ। ਦੂਸਰੀ ਤਰਫ ੧੮੭੯ ਈ. ਵਿਚ ਇਕ ਸਿੰਘ ਸਭਾ ਲਾਹੌਰ ਵਿਚ ਬਣਾਈ ਗਈ ਜਿਸ ਦੀ ਅਗਵਾਈ ਸ. ਗੁਰਮੁਖ ਸਿੰਘ ਕਰ ਰਹੇ ਸਨ।

ਇਨ੍ਹਾਂ ਦੋਵਾਂ ਸਿੰਘ ਸਭਾਵਾਂ ਦਾ ਮੁੱਖ ਉਦੇਸ਼ ਭਾਵੇਂ ਸਿੱਖ ਧਰਮ ਦਾ ਪ੍ਰਚਾਰ ਅਤੇ ਸਿੱਖਿਆ ਦਾ ਵਿਸਥਾਰ ਕਰਨਾ ਸੀ ਪਰ ਇਸ ਦੇ ਅਧੀਨ ਇਨ੍ਹਾਂ ਨੇ ਕੁਝ ਉਦੇਸ਼ਾਂ ਨੂੰ ਚੁਣਿਆ ਸੀ। ੧੮੮੦ ਈ. ਵਿਚ ਦੋਵਾਂ ਸਿੰਘ ਸਭਾਵਾਂ ਦੇ ਆਗੂਆਂ ਨੇ ਇਹ ਵਿਚਾਰ ਕੀਤੀ ਅਤੇ ਜਦੋਂ ਦੋਵਾਂ ਹੀ ਸਿੰਘ ਸਭਾਵਾਂ ਦੇ ਉਦੇਸ਼ ਸਿੱਖ ਧਰਮ ਦਾ ਪ੍ਰਚਾਰ ਅਤੇ ਸਿੱਖਿਆ ਦਾ ਵਿਸਥਾਰ ਕਰਨਾ ਹੈ ਤਾਂ ਇਨ੍ਹਾਂ ਨੂੰ ਮਿਲ ਕੇ ਕੰਮ ਕਰਨਾ ਚਾਹੀਦਾ ਹੈ। ਇਸ ਲਈ ੧੮੮੦ ਈ. ਵਿਚ ਹੀ ਇੰਨਾਂ ਦੋਵਾਂ ਸਭਾਵਾਂ ਨੇ ਮਿਲ ਕੇ ਇਸ ਦੀ ਜਨਰਲ ਸਭਾ ਦੇ ਅਧੀਨ ਆਪਣੀ ਇਕ ਮੀਟਿੰਗ ਕੀਤੀ ਜਿਸ ਨੇ ਇਸ ਦੀ ਰੂਪ-ਰੇਖਾ ਤੇ ਨਿਯਮ ਅਤੇ ਉਪ-ਨਿਯਮ ਬਣਾਉਣ ਤੇ ਵਿਚਾਰ ਕੀਤੀ।

੧੮੮੩ ਈ. ਵਿਚ ਇਸ ਸਭਾ ਦਾ ਨਾ ਖਾਲਸਾ ਦੀਵਾਨ ਰੱਖਿਆ। ੧੮੮੬ ਈ. ਤਕ ਇਸ

ਨੇ ਮਿਲ ਕੇ ਸ੍ਰੀ ਅੰਮ੍ਰਿਤਸਰ ਵਿਚ ਇਕ ਹਸਪਤਾਲ ਖੋਲ੍ਹਿਆ ਅਤੇ ਇਸ ਦੇ ਨਾਲ ਹੀ ਕੁਝ ਸਕੂਲ ਖੋਲ੍ਹਣ ਦਾ ਫੈਸਲਾ ਕੀਤਾ ਜਿਸ ਤਹਿਤ ਸ੍ਰੀ ਅੰਮ੍ਰਿਤਸਰ, ਸਿਆਲਕੋਟ ਅਤੇ ਲਾਹੌਰ ਵਿਚ ਸਕੂਲ ਖੋਲ੍ਹੇ। ਉਸ ਤੋਂ ਬਾਅਦ ਹੋਰ ਸ਼ਹਿਰਾਂ ਜਿਵੇਂ ਰਾਵਲਪਿੰਡੀ, ਫਿਰੋਜਪੁਰ, ਸ਼ਿਮਲਾ, ਜਲੰਧਰ, ਲੁਧਿਆਣਾ, ਕਪੂਰਥਲਾ, ਫਰੀਦਕੋਟ ਅਤੇ ਹੋਰ ਸ਼ਹਿਰਾਂ ਵਿਚ ਸਕੂਲ ਖੋਲ੍ਹੇ।

ਹੁਣ ਖਾਲਸਾ ਦੀਵਾਨ ਨੇ ਇਹ ਵਿਚਾਰ ਕੀਤੀ ਕਿ ਸਿੱਖ ਬੱਚਿਆਂ ਨੂੰ ਸਮੇਂ ਦੇ ਅਨੁਸਾਰ ਉਚੇਰੀ ਵਿੱਦਿਆ ਪ੍ਰਾਪਤ ਕਰਨੀ ਚਾਹੀਦੀ ਹੈ ਜਿਸ ਤੋਂ ਬਗੈਰ ਉਹ ਦੇਸ਼ ਅਤੇ ਵਿਦੇਸ਼ ਵਿਚ ਅੱਗੇ ਨਹੀਂ ਵਧ ਸਕਦੇ। ਇਸ ਲਈ ੧੮੮੩ ਈ. ਵਿਚ ਹੀ ਖ਼ਾਲਸਾ ਦੀਵਾਨ ਨੇ ਖ਼ਾਲਸਾ ਕਾਲਜ ਖੋਲ੍ਹਣ ਦੀ ਸਰਕਾਰ ਨੂੰ ਬੇਨਤੀ ਕੀਤੀ ਪਰ ੧੮੮੬ ਈ. ਵਿਚ ਖ਼ਾਲਸਾ ਦੀਵਾਨ ਵਿਚ ਮਤਭੇਦ ਹੋ ਗਏ ਅਤੇ ਖ਼ਾਲਸਾ ਦੀਵਾਨ ਦੋ ਹਿੱਸਿਆਂ ਵਿਚ ਵੰਡਿਆ ਗਿਆ ਪਰ ਦੋਵੇ ਹੀ ਦੀਵਾਨ ਖ਼ਾਲਸਾ ਕਾਲਜ ਖੋਲ੍ਹਣ ਦੀ ਮੰਗ ਤੇ ਪੱਕੇ ਰਹੇ ਜਿਸ ਨੂੰ ਸਰਕਾਰ ਨੇ ਪ੍ਰਵਾਨ ਵੀ ਕਰ ਲਿਆ ਅਤੇ ਉਸ ਵਕਤ ਦੇ ਪੰਜਾਬ ਦੇ ਲੈਫਟੀਨੈਂਟ ਗਵਰਨਰ ਸਰ ਜੇਮਜ ਲਾਇਲ ਨੇ ੫ ਮਾਰਚ, ੧੮੯੨ ਈ. ਨੂੰ ਸ੍ਰੀ ਅੰਮ੍ਰਿਤਸਰ ਵਿਚ ਖ਼ਾਲਸਾ ਕਾਲਜ ਦੀ ਨੀਂਹ ਰੱਖੀ।

ਇਸ ਤੋਂ ਪਹਿਲਾਂ ਦੋਵਾਂ ਦੀਵਾਨਾਂ ਨੇ ਮਤਭੇਦ ਖਤਮ ਕਰ ਕੇ ੩੦ ਅਕਤੂਬਰ, ੧੯੦੨ ਈ. ਨੂੰ ਇਕ ਨਵੀਂ ਸੰਸਥਾ ਬਣਾਈ ਜਿਸ ਦਾ ਨਾਮ ਚੀਫ਼ ਖ਼ਾਲਸਾ ਦੀਵਾਨ ਰੱਖਿਆ ਅਤੇ ਇਸ ਸੰਸਥਾ ਨੇ ਪਹਿਲਾਂ ਤੋਂ ਨਿਰਧਾਰਤ ਹੋਏ ਉਦੇਸ਼ਾਂ ਦੀ ਪ੍ਰਾਪਤੀ ਲਈ ਆਪਣਾ ਕੰਮ ਜ਼ੋਰ ਸ਼ੋਰ ਨਾਲ ਸ਼ੁਰੂ ਕਰ ਦਿੱਤਾ ਇਨ੍ਹਾਂ ਨਵੇਂ ਮੋਢੀਆਂ ਵਿਚ ਪੰਜ ਨਾਂ ਬਹੁਤ ਮਹੱਤਵਪੂਰਨ ਹਨ, ਉਹ ਸਨ-ਪੰਥ ਰਤਨ ਭਾਈ ਅਰਜਨ ਸਿੰਘ ਜੀ ਬਾਗੜੀਆਂ, ਭਾਈ ਵੀਰ ਸਿੰਘ ਜੀ, ਸ. ਸੁੰਦਰ ਸਿੰਘ ਮਜੀਠੀਆ, ਸ. ਤਰਲੋਚਨ ਸਿੰਘ ਅਤੇ ਸ. ਸ਼ਾਮ ਸਿੰਘ ਅਟਾਰੀ ਦੇ ਪਰਵਾਰ ਦੇ ਸ. ਹਰਬੰਸ ਸਿੰਘ ਅਟਾਰੀ। ਇਸ ਕਮੇਟੀ ਨੇ ਚੀਫ਼ ਖ਼ਾਲਸਾ ਦੀਵਾਨ ਦੇ ਨਿਯਮ ਅਤੇ ਉਪ-ਨਿਯਮ ਬਣਾਏ ਅਤੇ ਤੇਜ਼ੀ ਨਾਲ ਸਿੱਖਿਆ ਦੇ ਪ੍ਰਸਾਰ ਲਈ ਕੰਮ ਕਰਨਾ ਸ਼ੁਰੂ ਕਰ ਦਿੱਤਾ। ੧੯੦੪ ਈ. ਵਿਚ ਸ੍ਰੀ ਅੰਮ੍ਰਿਤਸਰ ਵਿਚ ਸੈਂਟਰਲ ਖ਼ਾਲਸਾ ਯਤੀਮਖਾਨਾ ਬਣਾਇਆ ਗਿਆ ਜਿਸ ਵਿਚ ਲੋੜਵੰਦ ਬੱਚਿਆਂ ਦੀ ਵਿੱਦਿਆ ਅਤੇ ਰਿਹਾਇਸ਼ ਤੋਂ ਇਲਾਵਾ ਉਹਨਾਂ ਨੂੰ ਪੇਸ਼ੇਵਾਰ ਸਿੱਖਿਆ ਦੇਣ ਦਾ ਪ੍ਰਬੰਧ ਵੀ ਕੀਤਾ ਗਿਆ। ਭਾਈ ਵੀਰ ਸਿੰਘ ਦੀਆਂ ਲਿਖਤਾਂ, ਖ਼ਾਲਸਾ ਸਮਾਚਾਰ ਅਤੇ ਟ੍ਰੈਕਟ ਛਾਪਣ ਕਰਕੇ ਸਿੱਖ ਧਰਮ ਦੇ ਪ੍ਰਚਾਰ ਵਿਚ ਵੱਡਾ ਵਾਧਾ ਹੋਇਆ।

ਸੰਨ ੧੯੦੦ ਤੋਂ ਬਾਅਦ ਮੁਸਲਿਮ ਸਮਾਜ ਵਿੱਦਿਆ ਦੇ ਖੇਤਰ ਵਿਚ ਬਹੁਤ ਅੱਗੇ ਵਧ ਰਿਹਾ ਸੀ। ਦਸੰਬਰ ੧੯੦੭ ਵਿਚ ਸਰ ਸੱਯਦ ਅਹਿਮਦ ਦੀ ਅਗਵਾਈ ਅਧੀਨ ਇਕ ਮੁਸਲਿਮ ਐਜੂਕੇਸ਼ਨਲ ਕਾਨਫ਼ਰੰਸ ਕਰਾਚੀ ਵਿਚ ਹੋ ਰਹੀ ਸੀ। ਉਹਨਾਂ ਦਿਨਾਂ ਵਿਚ ਸ. ਹਰਬੰਸ ਸਿੰਘ ਅਟਾਰੀ ਅਤੇ ਸ. ਸੁੰਦਰ ਸਿੰਘ ਮਜੀਠੀਆ ਕਰਾਚੀ ਧਰਮ ਪ੍ਰਚਾਰ ਦੀ ਖਾਤਰ ਗਏ ਹੋਏ ਸਨ। ਉਹਨਾਂ ਨੇ ਵੀ ਉਸ ਕਾਨਫ਼ਰੰਸ ਵਿਚ ਹਿੱਸਾ ਲਿਆ ਅਤੇ ਉਹਨਾਂ ਦੀ ਕਾਰਗੁਜ਼ਾਰੀ ਵੇਖ ਕੇ ਉਹ ਉਸ ਤੋਂ ਬਹੁਤ ਪ੍ਰਭਾਵਿਤ ਹੋਏ। ਉਹਨਾਂ ਨੇ ੧੯੦੮ ਈ. ਵਿਚ ਗੁਜਰਾਂਵਾਲਾ ਵਿਖੇ ਪਹਿਲੀ ਸਿੱਖ ਐਜੂਕੇਸ਼ਨਲ ਕਾਨਫਰੰਸ ਕਰਨ ਦਾ ਫੈਸਲਾ ਕੀਤਾ ਅਤੇ ਬੜੀ ਸਫ਼ਲਤਾ ਨਾਲ ਉਸ ਨੂੰ ਚੀਫ਼ ਖ਼ਾਲਸਾ ਦੀਵਾਨ ਦੀ ਐਜੂਕੇਸ਼ਨਲ ਕਮੇਟੀ ਦੇ ਅਧੀਨ ਆਯੋਜਿਤ ਕੀਤਾ ਜਿਸ ਵਿਚ ਸਿੱਖ ਕੌਮ ਨੂੰ ਆ ਰਹੀਆਂ ਸਮੱਸਿਆਵਾਂ ਅਤੇ ਉਨ੍ਹਾਂ ਦੇ ਹੱਲ ਅਤੇ ਖਾਸ ਤੌਰ ਤੇ ਵਿੱਦਿਆ ਦੇ ਵਿਸਥਾਰ ਸੰਬੰਧੀ ਵਿਚਾਰਾਂ ਹੋਈਆਂ। ਇਸ ਕਾਨਫਰੰਸ ਵਿਚ ਨਵੀਆਂ ਵਿੱਦਿਅਕ ਸੰਸਥਾਵਾਂ ਸਥਾਪਿਤ ਕਰਨ ਦਾ ਫੈਸਲਾ ਕੀਤਾ ਗਿਆ ਅਤੇ ਪਹਿਲਾਂ ਹੀ ੯ ਸੰਸਥਾਵਾਂ ਚਲਦੀਆਂ ਸਨ। ਇਸ ਐਜੂਕੇਸ਼ਨਲ ਕਾਨਫਰੰਸ ਨੇ ਵਿੱਦਿਆ ਦੇ ਖੇਤਰ ਨੂੰ ਵਧਾਉਣ ਲਈ ਇਕ ਰੂਪ-ਰੇਖਾ ਤਿਆਰ ਕੀਤੀ।

ਦੇਸ਼ ਦੀ ਵੰਡ ਤਕ ੩੩ ਸਿੱਖ ਐਜੂਕੇਸ਼ਨਲ ਕਾਨਫ਼ਰੰਸ ਆਯੋਜਿਤ ਕੀਤੀਆਂ ਗਈਆਂ। ੧੯੪੭

ਈ. ਤਕ ਚੀਫ਼ ਖ਼ਾਲਸਾ ਦੀਵਾਨ ਨੇ ਕੋਈ ੬੦੦ ਵਿੱਦਿਅਕ ਸੰਸਥਾਵਾਂ ਖੋਲ੍ਹ ਦਿੱਤੀਆਂ ਸਨ। ਸਿੰਘ ਸਭਾ ਨੇ ਜਿਹੜੇ ਉਦੇਸ਼ ਉਲੀਕੇ ਸਨ ਉਹਨਾਂ ਦੀਆਂ ਪ੍ਰਾਪਤੀਆਂ ਚੀਫ਼ ਖਾਲਸਾ ਦੀਵਾਨ ਵੱਲੋਂ ਕੀਤੀਆਂ ਜਾ ਰਹੀਆਂ ਸਨ। ਉਹਨਾਂ ਪ੍ਰਾਪਤੀਆਂ ਵਿਚ ਰੇਲਵੇ ਸਟੇਸ਼ਨਾਂ ਤੇ ਬੱਸ ਸਟੇਸ਼ਨਾਂ ਦੇ ਨਾਮ ਅਤੇ ਟਿਕਟਾਂ ਤੇ ਪੰਜਾਬੀ ਵਿਚ ਲਿਖਵਾਉਣਾਂ, ਸਰਕਾਰੀ ਸਕੂਲਾਂ ਵਿਚ ਪੜ੍ਹਾਈ ਨੂੰ ਪੰਜਾਬੀ ਲਿਪੀ ਵਿਚ ਕਰਵਾਉਣਾ ਸਿੱਖ ਸਕੂਲਾਂ ਵਿਚ ਅੰਮ੍ਰਿਤ ਪ੍ਰਚਾਰ ਕਰਨਾ, ਖ਼ਾਲਸਾ ਕਾਲਜ ਅੰਮ੍ਰਿਤਸਰ ਵਿਚ ਸਿੱਖ ਇਤਿਹਾਸ ਰੀਸਰਚ ਵਿਭਾਗ ਖੋਲਣਾ, ਛੋਟੀ ਉਮਰ ਦੇ ਵਿਆਹਾਂ ਤੇ ਰੋਕ, ਵਿਧਵਾ ਵਿਆਹ ਸਬੰਧੀ ਚੇਤਨਾ ਕਿਸਾਨਾਂ ਨੂੰ ਅਗਵਾਈ ਦੇਣ ਲਈ ਖ਼ਾਲਸਾ ਕਾਲਜ ਸ੍ਰੀ ਅੰਮ੍ਰਿਤਸਰ ਵਿਖੇ ਖੇਤੀਬਾੜੀ ਕਾਲਜ ਖੋਲਣਾ ਆਦਿ ਸਨ।

ਸਿੰਘ ਸਭਾ ਲਹਿਰ ਨੇ ਪਿੰਡਾਂ ਵਿਚ ਧਰਮ ਪ੍ਰਚਾਰ ਲਈ ਅਗਵਾਈ ਕੀਤੀ। ਗੁਰਦੁਆਰਾ ਪ੍ਰਬੰਧ ਸੁਧਾਰ ਲਹਿਰ ਨੇ ਧਾਰਮਿਕ ਸਥਾਨਾਂ ਨੂੰ ਮਹੰਤਾਂ ਦੇ ਕਬਜ਼ਿਆਂ ਤੋਂ ਮੁਕਤ ਕਰਾਉਣ ਦੀ ਮੁਹਿੰਮ ਸ਼ੁਰੂ ਕੀਤੀ ਜਿਸ ਲਈ ਵੱਡੀਆਂ ਕੁਰਬਾਨੀਆਂ ਦੇਣ ਤੋਂ ਬਾਅਦ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਸਥਾਪਨਾ ਹੋਈ ਇਸ ਨੇ ਗੁਰਦੁਆਰਾ ਸਾਹਿਬਾਨ ਦਾ ਪ੍ਰਬੰਧ ਪੰਥਕ ਹੱਥਾਂ ਵਿਚ ਲੈਣ ਲਈ ਕਈ ਮੋਰਚੇ ਲਾਏ ਜਿਨ੍ਹਾਂ ਵਿਚ ਮੁੱਖ ਹਨ- ਚਾਬੀਆਂ ਦਾ ਮੋਰਚਾ, ਗੁਰੂ ਕਾ ਬਾਗ ਮੋਰਚਾ, ਜੈਤੋ ਦਾ ਮੋਰਚਾ ਆਦਿ।

ਸੰਖੇਪ ਵਿਚ ਸਿੱਖ ਰਾਜ ਦੇ ਜਾਣ ਤੋਂ ਬਾਅਦ ਸਿੰਘ ਸਭਾ ਲਹਿਰ ਦੇ ਵਿੱਦਿਆ ਦੇ ਖੇਤਰ, ਧਾਰਮਿਕ ਸੁਧਾਰ, ਗੁਰਮੁਖੀ ਲਿਪੀ ਵਿਚ ਵਿੱਦਿਆ, ਸਿਹਤ ਦੇ ਖੇਤਰ, ਵਾਤਾਵਰਣ, ਖੇਡਾਂ, ਗਰੀਬ ਬੱਚਿਆਂ ਦੀ ਸਹੂਲਤ, ਉਚੇਰੀ ਵਿੱਦਿਆ ਲਈ ਮਾਲੀ ਮਦਦ ਅਤੇ ਸਿੱਖ ਬੱਚਿਆਂ ਨੂੰ ਅੰਤਰਰਾਸ਼ਟਰੀ ਮੁਕਾਬਲੇ ਦੇ ਯੋਗ ਬਣਨ ਲਈ ਬਹੁਤ ਸ਼ਲਾਘਾ ਯੋਗ ਕੰਮ ਕੀਤੇ ਹਨ। ■

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ।

ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਸ੍ਰੀ ਗੁਰੂ ਰਾਮਦਾਸ ਲਾਇਬ੍ਰੇਰੀ ਦੀ ਪੁਸਤਕ ਸੂਚੀ ਐਡਵੋਕੇਟ ਧਾਮੀ ਨੇ ਕੀਤੀ ਜਾਰੀ

ਅੰਮ੍ਰਿਤਸਰ- ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਸ੍ਰੀ ਗੁਰੂ ਰਾਮਦਾਸ ਲਾਇਬ੍ਰੇਰੀ ਵਿਚ ਸੁਰੱਖਿਅਤ ਪੰਜਾਬੀ (ਗੁਰਮੁਖੀ) ਪੁਸਤਕਾਂ ਦੀ ਤਿਆਰ ਕੀਤੀ ਗਈ ਸੂਚੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਜਾਰੀ ਕੀਤੀ ਗਈ। ਇਹ ਲਾਇਬ੍ਰੇਰੀ ੧੯੨੭ ਵਿਚ ਸਥਾਪਤ ਕੀਤੀ ਗਈ ਸੀ, ਜੋ ਮੌਜੂਦਾ ਸਮੇਂ ਸ੍ਰੀ ਦਰਬਾਰ ਸਾਹਿਬ ਸਮੂਹ ਅੰਦਰ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਨਿਵਾਸ 'ਚ ਕਾਰਜਸ਼ੀਲ ਹੈ। ਇਸ ਲਾਇਬ੍ਰੇਰੀ ਵਿਚ ਕਰੀਬ ੧੩ ਹਜ਼ਾਰ ਪੁਸਤਕਾਂ ਹਨ। ਸ਼੍ਰੋਮਣੀ ਕਮੇਟੀ ਵੱਲੋਂ ਇਸ ਲਾਇਬ੍ਰੇਰੀ ਦੀਆਂ ਪੰਜਾਬੀ ਪੁਸਤਕਾਂ ਦੀ ਸੂਚੀ ਤਿਆਰ ਕੀਤੀ ਗਈ ਹੈ, ਜਿਨ੍ਹਾਂ ਦੀ ਗਿਣਤੀ ੫੨੬੦ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੁਸਤਕ ਸੂਚੀ ਜਾਰੀ ਕਰਦਿਆਂ ਕਿਹਾ ਕਿ ਕਰੀਬ ੧੦੦ ਸਾਲ ਪਹਿਲਾਂ ਹੋਂਦ ਵਿਚ ਆਈ ਸ੍ਰੀ ਗੁਰੂ ਰਾਮਦਾਸ ਲਾਇਬ੍ਰੇਰੀ ਅੰਦਰ ਕਈ ਅਹਿਮ ਪੁਸਤਕਾਂ ਸ਼ਾਮਲ ਹਨ, ਜਿਨ੍ਹਾਂ ਬਾਰੇ ਖੋਜਾਰਥੀਆਂ ਅਤੇ ਸੰਗਤਾਂ ਨੂੰ ਜਾਣੂ ਕਰਵਾਉਣ ਲਈ ਤਿਆਰ ਕੀਤੀ ਪੁਸਤਕ ਸੂਚੀ ਅਹਿਮ ਸਾਬਤ ਹੋਵੇਗੀ। ਉਨ੍ਹਾਂ ਦੱਸਿਆ ਕਿ ਇਸ ਲਾਇਬ੍ਰੇਰੀ ਵਿਚ ਪੰਜਾਬੀ ਦੀਆਂ ੫੨੬੦ ਪੁਸਤਕਾਂ ਤੋਂ ਇਲਾਵਾ ਅੰਗਰੇਜ਼ੀ ਦੀਆਂ ੬੨੦੦, ਉਰਦੂ ੧੨੦੦, ਹਿੰਦੀ ੧੭੭੫, ਬੰਗਾਲੀ ਦੀਆਂ ੪੯ ਅਤੇ ਫਾਰਸੀ ੫੪ ਪੁਸਤਕਾਂ ਤੋਂ ਇਲਾਵਾ ਕੁਝ ਹੋਰ ਭਾਸ਼ਾਵਾਂ ਦੀਆਂ ਕਿਤਾਬਾਂ ਵੀ ਮੌਜੂਦ ਹਨ। ਇਸ ਤੋਂ ਇਲਾਵਾ ਲਾਇਬ੍ਰੇਰੀ ਵਿਚ ਪੁਰਾਣੇ ਅਖਬਾਰ ਅਤੇ ਰਸਾਲੇ ਵੀ ਸ਼ਾਮਲ ਹਨ। ਉਨ੍ਹਾਂ ਕਿਹਾ ਕਿ ਹੁਣ ਸ਼੍ਰੋਮਣੀ ਕਮੇਟੀ ਵੱਲੋਂ ਇਸ ਲਾਇਬ੍ਰੇਰੀ ਵਿਚੋਂ ਚੋਣਵੇਂ ਅਹਿਮ ਸਾਹਿਤਕ ਖਜ਼ਾਨੇ ਨੂੰ ਇਕ ਵੈੱਬਸਾਈਟ ਜਰੀਏ ਪ੍ਰਦਰਸ਼ਤ ਵੀ ਕੀਤਾ ਜਾਵੇਗਾ, ਤਾਂ ਜੋ ਵੱਧ ਤੋਂ ਵੱਧ ਖੋਜਾਰਥੀ ਇਸ ਨੂੰ ਆਪਣੀ ਖੋਜ ਦਾ ਹਿੱਸਾ ਬਣਾ ਸਕਣ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪੁਸਤਕ ਸੂਚੀ ਤਿਆਰ ਕਰਵਾਉਣ ਲਈ ਲਾਇਬ੍ਰੇਰੀਅਨ ਬੀਬੀ ਰਮਿੰਦਰ ਕੌਰ ਦੀ ਸ਼ਲਾਘਾ ਕੀਤੀ। ਉਨ੍ਹਾਂ ਇਹ ਵੀ ਕਿਹਾ ਕਿ ਜਲਦ ਹੀ ਦੂਜੀਆਂ ਭਾਸ਼ਾਵਾਂ ਦੀ ਵੀ ਪੁਸਤਕ ਸੂਚੀ ਪ੍ਰਕਾਸ਼ਤ ਕੀਤੀ ਜਾਵੇਗੀ।

ਪੁਸਤਕ ਸੂਚੀ ਜਾਰੀ ਕਰਨ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਸ਼ਾਹਬਾਜ ਸਿੰਘ, ਸ. ਗੁਰਨਾਮ ਸਿੰਘ, ਇੰਚਾਰਜ ਸ. ਗੁਰਮੀਤ ਸਿੰਘ ਮੁਕਤਸਰੀ, ਰਾਗੀ ਭਾਈ ਸ਼ੌਕੀਨ ਸਿੰਘ, ਭਾਈ ਕੁਲਦੀਪ ਸਿੰਘ, ਭਾਈ ਜੁਝਾਰ ਸਿੰਘ ਆਦਿ ਹਾਜ਼ਰ ਸਨ।੬ ਸਤੰਬਰ

### ਕੈਲੀਫੋਰਨੀਆ 'ਚ ਪਾਵਨ ਸਰੂਪਾਂ ਦੀ ਛਪਾਈ ਲਈ ਪ੍ਰੈੱਸ ਲਗਾਉਣ ਦਾ ਮਾਮਲਾ:

# ਐਡਵੋਕੇਟ ਧਾਮੀ ਦੀ ਅਗਵਾਈ 'ਚ ਜਲਦ ਅਮਰੀਕਾ ਜਾਵੇਗਾ ਸ਼੍ਰੋਮਣੀ ਕਮੇਟੀ ਦਾ ਵਫ਼ਦ

ਅੰਮ੍ਰਿਤਸਰ- ਅਮਰੀਕਾ ਦੇ ਕੈਲੀਫੋਰਨੀਆ 'ਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪਾਂ ਦੀ ਛਪਾਈ ਲਈ ਪ੍ਰੈੱਸ ਲਗਾਉਣ ਵਾਸਤੇ ਸ਼੍ਰੋਮਣੀ ਕਮੇਟੀ ਦਾ ਇਕ ਉੱਚ ਪੱਧਰੀ ਵਫ਼ਦ ਜਲਦ ਹੀ ਅਮਰੀਕਾ ਜਾਵੇਗਾ। ਇਸ ਵਫ਼ਦ ਦੀ ਅਗਵਾਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਕਰਨਗੇ। ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਵੱਲੋਂ ਬੀਤੇ ਦਿਨੀਂ ਕੈਲੀਫੋਰਨੀਆ ਦੇ ਸ਼ਹਿਰ ਟ੍ਰੇਸੀ ਵਿਖੇ ਇਹ ਪ੍ਰੈੱਸ ਲਗਾਉਣ ਦਾ ਫੈਸਲਾ ਕੀਤਾ ਗਿਆ ਹੈ। ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਵੱਲੋਂ ਇਥੇ ਧਰਮ ਪ੍ਰਚਾਰ ਕੇਂਦਰ ਅਤੇ ਗੁਰਦੁਆਰਾ ਸਾਹਿਬ ਸਥਾਪਤ ਕਰਨ ਦੀ ਵੀ ਯੋਜਨਾ ਹੈ। ਸ਼੍ਰੋਮਣੀ ਕਮੇਟੀ ਨੂੰ ਇਸ ਧਰਮ ਪ੍ਰਚਾਰ ਕੇਂਦਰ ਅਤੇ ਪ੍ਰੈੱਸ ਲਗਾਉਣ ਲਈ ਜਗ੍ਹਾ ਅਤੇ ਹੋਰ ਲੋੜੀਂਦੀ ਸਹਾਇਤਾ ਦੀ ਪੇਸ਼ਕਸ ਦੀਵਾਨ ਟੋਡਰਮਲ ਫਾਊਂਡੇਸ਼ਨ ਦੇ ਬਾਨੀ ਸਿੱਖ ਵਿਦਵਾਨ ਸ. ਗਿਆਨ ਸਿੰਘ ਸੰਧੂ ਕੈਨੇਡਾ ਅਤੇ ਫਾਊਂਡੇਸ਼ਨ ਦੇ ਸਰਪ੍ਰਸਤ ਉੱਘੇ ਕਾਰੋਬਾਰੀ ਸ. ਕਰਨੈਲ ਸਿੰਘ ਸੰਧੂ ਅਮਰੀਕਾ ਅਤੇ ਫਾਊਂਡੇਸ਼ਨ ਦੇ ਪੰਜਾਬ ਪ੍ਰਤੀਨਿਧ ਸ. ਲਖਵਿੰਦਰ ਸਿੰਘ ਕਾਹਨਕੇ ਵੱਲੋਂ ਕੀਤੀ ਗਈ ਹੈ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਾਰੀ ਇਕ ਪ੍ਰੈੱਸ ਬਿਆਨ ਵਿਚ ਦੱਸਿਆ ਕਿ ਲੰਮੇ ਸਮੇਂ ਤੋਂ ਅਮਰੀਕਾ ਅਤੇ ਕੈਨੇਡਾ ਦੀਆਂ ਸੰਗਤਾਂ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪਾਂ ਦੀ ਵੱਡੀ ਮੰਗ ਕੀਤੀ ਜਾਂਦੀ ਰਹੀ ਹੈ, ਜਿਸ ਨੂੰ ਵੇਖਦਿਆਂ ਇਹ ਫੈਸਲਾ ਕੀਤਾ ਗਿਆ ਹੈ। ਉਨ੍ਹਾਂ ਦੱਸਿਆ ਕਿ ਕੈਲੀਫੋਰਨੀਆ ਦੇ ਟ੍ਰੇਸੀ 'ਚ ਸਥਾਪਤ ਕੀਤਾ ਜਾਣ ਵਾਲਾ ਸ਼੍ਰੋਮਣੀ ਕਮੇਟੀ ਦਾ ਕੇਂਦਰ ਕੇਵਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪਾਂ ਦੀ ਛਪਾਈ ਹੀ ਨਹੀਂ ਕਰੇਗਾ, ਬਲਕਿ ਇਹ ਅਮਰੀਕਾ ਕੈਨੇਡਾ ਲਈ ਸ਼੍ਰੋਮਣੀ ਕਮੇਟੀ ਦੀ ਪ੍ਰਤੀਨਿਧਤਾ ਵੀ ਕਰੇਗਾ। ਇਹ ਕੇਂਦਰ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਅਗਵਾਈ ਵਿਚ ਕਾਰਜਸ਼ੀਲ ਹੋਵੇਗਾ, ਜਿਸ ਦੀ ਸੇਵਾ ਸ. ਗਿਆਨ ਸਿੰਘ ਸੰਧੂ, ਸ. ਕਰਨੈਲ ਸਿੰਘ ਸੰਧੂ, ਸ. ਸਤਨਾਮ ਸਿੰਘ ਸੰਧੂ ਅਤੇ ਸ. ਇਕਬਾਲ ਸਿੰਘ ਸੰਧੂ ਵੱਲੋਂ ਕਰਵਾਈ ਜਾਵੇਗੀ। ਪੰਜਾਬ 'ਚ ਸੰਸਥਾ ਨਾਲ ਇਸ ਦੇ ਤਾਲਮੇਲ ਲਈ ਦੀਵਾਨ ਟੋਡਰਮਲ ਵਿਰਾਸਤੀ ਫਾਊਂਡੇਸ਼ਨ ਦੇ ਨੁਮਾਇੰਦੇ ਸ. ਲਖਵਿੰਦਰ ਸਿੰਘ ਕਾਹਨੇਕੇ ਸੇਵਾਵਾਂ ਨਿਭਾਉਣਗੇ। ਇਸ ਦੇ ਨਾਲ ਹੀ ਫਾਊਂਡੇਸ਼ਨ ਦੇ ਆਗੂ ਸ. ਹਰਮੇਸ਼ ਸਿੰਘ ਯੂ.ਐਸ.ਏ. ਦੀਆਂ ਵੀ ਸੇਵਾਵਾਂ ਅਹਿਮ ਰਹਿਣਗੀਆਂ।

ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਦੀ ਰੂਪ-ਰੇਖਾ ਤੈਅ ਕਰਨ ਅਤੇ ਹੋਰ ਲੋੜੀਂਦੀ ਕਾਰਵਾਈ ਲਈ ਸ਼੍ਰੋਮਣੀ ਕਮੇਟੀ ਦਾ ਵਫ਼ਦ ਜਲਦ ਹੀ ਅਮਰੀਕਾ ਜਾਵੇਗਾ। ਉਨ੍ਹਾਂ ਦੱਸਿਆ ਕਿ ਇਸ ਵਫ਼ਦ ਵਿਚ ਉਨ੍ਹਾਂ (ਸ਼੍ਰੋਮਣੀ ਕਮੇਟੀ ਪ੍ਰਧਾਨ) ਸਮੇਤ ਮੈਂਬਰ ਅਤੇ ਅਧਿਕਾਰੀ ਸ਼ਾਮਲ ਹੋਣਗੇ। ਉਨ੍ਹਾਂ ਇਹ ਵੀ ਜਾਣਕਾਰੀ ਦਿੱਤੀ ਕਿ ਸ਼੍ਰੋਮਣੀ ਕਮੇਟੀ ਦਾ ਇਹ ਵਫ਼ਦ ਯੂਬਾ ਸਿਟੀ ਵਿਖੇ ਵੀ ਜਾਵੇਗਾ, ਜਿਥੇ ਪਹਿਲਾਂ ਤੋਂ ਹੀ ਧਰਮ ਪ੍ਰਚਾਰ ਕੇਂਦਰ ਸਥਾਪਤ ਕੀਤੇ ਜਾਣ ਦੀ ਕਾਰਵਾਈ ਚੱਲ ਰਹੀ ਹੈ।੭ ਸਤੰਬਰ

# ਪ੍ਰੋ. ਪ੍ਰਿਥੀਪਾਲ ਸਿੰਘ ਕਪੂਰ ਦੇ ਅਕਾਲ ਚਲਾਣੇ 'ਤੇ ਐਡਵੋਕੇਟ ਧਾਮੀ ਨੇ ਦੁੱਖ ਪ੍ਰਗਟਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਨੇ ਉੱਘੇ ਸਿੱਖ ਵਿਦਵਾਨ ਪ੍ਰੋ. ਪ੍ਰਿਥੀਪਾਲ ਸਿੰਘ ਕਪੂਰ ਦੇ ਅਕਾਲ ਚਲਾਣੇ 'ਤੇ ਗਹਿਰਾ ਅਫ਼ਸੋਸ ਪ੍ਰਗਟ ਕੀਤਾ ਹੈ। ਉਨ੍ਹਾਂ ਕਿਹਾ ਕਿ ਪ੍ਰੋ. ਕਪੂਰ ਨੇ ਅੱਧੀ ਸਦੀ ਤੋਂ ਵੱਧ ਸਮਾਂ ਸਿੱਖ ਇਤਿਹਾਸ ਦੀ ਖੋਜ ਅਤੇ ਅਧਿਆਪਨ ਦੇ ਖੇਤਰ ਵਿਚ ਯੋਗਦਾਨ ਪਾਇਆ। ਉਨ੍ਹਾਂ ਦੀਆਂ ਸਿੱਖ ਇਤਿਹਾਸ, ਰਵਾਇਤਾਂ ਅਤੇ ਵਿਰਸੇ ਨਾਲ ਸਬੰਧਤ ਮੌਲਿਕ ਖੋਜ ਕਿਰਤਾਂ ਇਤਿਹਾਸ ਦੇ ਵਿਦਿਆਰਥੀਆਂ ਅਤੇ ਪਾਠਕਾਂ ਨੂੰ ਹਮੇਸ਼ਾਂ ਅਗਵਾਈ ਦਿੰਦੀਆਂ ਰਹਿਣਗੀਆਂ। ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਪ੍ਰਿਥੀਪਾਲ ਸਿੰਘ ਕਪੂਰ ਨੇ ਸ਼੍ਰੋਮਣੀ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਰਹਿੰਦਿਆਂ ਵੀ ਯਾਦ ਰੱਖਣਯੋਗ ਸੇਵਾਵਾਂ ਦਿੱਤੀਆਂ ਅਤੇ ਸਿੱਖੀ ਪ੍ਰਚਾਰ ਲਈ ਕਈ ਵੱਡਮੁੱਲੇ ਸੁਝਾਅ ਦਿੰਦੇ ਰਹੇ। ਸ. ਕਪੂਰ ਦੇ ਚਲਾਣੇ ਨਾਲ ਸਿੱਖ ਪੰਥ ਇਕ ਪ੍ਰਬੁੱਧ ਵਿਦਵਾਨ ਤੋਂ ਵਾਂਝਾ ਹੋ ਗਿਆ ਹੈ, ਜਿਸ ਦੀ ਪੂਰਤੀ ਅਸੰਭਵ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸ. ਪ੍ਰਿਥੀਪਾਲ ਸਿੰਘ ਕਪੂਰ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕਰਦਿਆਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾਂ ਨਾਲ ਜੋੜਨ।੭ ਸਤੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਬਾਬਾ ਮੱਖਣ ਸ਼ਾਹ ਲੁਬਾਣਾ ਤੇ ਭਾਈ ਲੱਖੀ ਸ਼ਾਹ ਵਣਜਾਰਾ ਦੀ ਯਾਦ 'ਚ ਸਮਾਗਮ

## ਬਾਬਾ ਮੱਖਣ ਸ਼ਾਹ ਲੁਬਾਣਾ ਤੇ ਭਾਈ ਲੱਖੀ ਸ਼ਾਹ ਵਣਜਾਰਾ ਦੇ ਜੀਵਨ ਪ੍ਰੇਰਣਾ ਸਰੋਤ- ਗਿਆਨੀ ਸੁਲਤਾਨ ਸਿੰਘ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਬਾਬਾ ਮੱਖਣ ਸ਼ਾਹ ਲੁਬਾਣਾ ਅਤੇ ਭਾਈ ਲੱਖੀ ਸ਼ਾਹ ਵਣਜਾਰਾ ਦੀ ਸਾਲਾਨਾ ਯਾਦ ਵਿਚ ਗੁਰਮਤਿ ਸਮਾਗਮ ਕਰਵਾਇਆ ਗਿਆ। ਇਸ ਮੌਕੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਮੂਲੀਅਤ ਕੀਤੀ। ਇਸ ਸਬੰਧ ਵਿਚ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਗੁਰਚਰਨ ਸਿੰਘ ਦੇ ਜਥੇ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ ਅਤੇ ਪੰਥਕ ਸ਼ਖ਼ਸੀਅਤਾਂ ਨੇ ਸੰਗਤ ਨਾਲ ਵਿਚਾਰ ਸਾਂਝੇ ਕੀਤੇ। ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਨੇ ਆਪਣੇ ਸੰਬੋਧਨ ਦੌਰਾਨ ਕਿਹਾ ਕਿ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ਅਨਿੰਨ ਸਿੱਖ ਬਾਬਾ ਮੱਖਣ ਸ਼ਾਹ ਲੁਬਾਣਾ ਅਤੇ ਭਾਈ ਲੱਖੀ ਸ਼ਾਹ ਵਣਜਾਰਾ ਦੇ ਜੀਵਨ ਪ੍ਰੇਰਣਾ ਸਰੋਤ ਹਨ। ਉਨ੍ਹਾਂ ਕਿਹਾ ਕਿ ਇਨ੍ਹਾਂ ਦੋਵਾਂ ਸਿੱਖਾਂ ਦਾ ਸਿੱਖ ਇਤਿਹਾਸ ਅੰਦਰ ਅਹਿਮ ਸਥਾਨ ਹੈ, ਜਿਸ 'ਤੇ ਸਿੱਖ ਕੌਮ ਮਾਣ ਮਹਿਸੂਸ ਕਰਦੀ ਹੈ। ਉਨ੍ਹਾਂ ਕਿਹਾ ਕਿ ਸਾਨੂੰ ਬਾਬਾ ਮੱਖਣ ਸ਼ਾਹ ਤੇ ਭਾਈ ਲੱਖੀ ਸ਼ਾਹ ਦੇ ਜੀਵਨ ਤੋਂ ਪ੍ਰੇਰਣਾ ਲੈਂਦਿਆਂ ਗੁਰਸਿੱਖੀ ਮਾਰਗ 'ਤੇ ਚੱਲਣਾ ਚਾਹੀਦਾ ਹੈ। ਗਿਆਨੀ ਸੁਲਤਾਨ ਸਿੰਘ ਨੇ ਸ਼੍ਰੋਮਣੀ ਕਮੇਟੀ ਵੱਲੋਂ ਇਨ੍ਹਾਂ ਸ਼ਖ਼ਸੀਅਤਾਂ ਦੀ ਯਾਦ ਹਰ ਸਾਲ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਮਨਾਉਣ ਦੀ ਸ਼ਲਾਘਾ ਕਰਦਿਆਂ ਸੰਗਤ ਨੂੰ ਬਾਣੀ ਤੇ ਬਾਣੇ ਨਾਲ ਜੁੜਨ ਲਈ ਪ੍ਰੇਰਿਆ।

ਇਸ ਮੌਕੇ ਗਿਆਨੀ ਸੁਲਤਾਨ ਸਿੰਘ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਤਰਫੋਂ ਹਾਜ਼ਰੀ ਲਗਵਾਉਂਦਿਆਂ ਉਨ੍ਹਾਂ ਵੱਲੋਂ ਇਸ ਦਿਹਾੜੇ ਸਬੰਧੀ ਸੰਗਤ ਲਈ ਭੇਜਿਆ ਗਿਆ ਸੰਦੇਸ਼ ਵੀ ਪੜ੍ਹਿਆ। ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਅੱਜ ਸਿੱਖ ਕੌਮ ਨੂੰ ਲੋੜ ਹੈ ਕਿ ਬਾਬਾ ਮੱਖਣ ਸ਼ਾਹ ਲੁਬਾਣਾ ਅਤੇ ਭਾਈ ਲੱਖੀ ਸ਼ਾਹ ਵਣਜਾਰਾ ਜਿਹੀ ਦ੍ਰਿੜ੍ਹਤਾ ਨਾਲ ਉਨ੍ਹਾਂ ਦੇਹਧਾਰੀ ਅਤੇ ਪਾਖੰਡੀ

*(ਬਾਕੀ ਪੰਨਾ ੩੧ 'ਤੇ)*




ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਬਾਬਾ ਮੱਖਣ ਸ਼ਾਹ ਲੁਬਾਣਾ ਅਤੇ ਭਾਈ ਲੱਖੀ ਸ਼ਾਹ ਵਣਜਾਰਾ ਦੀ ਯਾਦ ਵਿਚ ਕਰਵਾਏ ਗਏ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ। (9 ਸਤੰਬਰ)



ਸਾਰਾਗੜ੍ਹੀ ਜੰਗ ਦੀ 126ਵੀਂ ਵਰ੍ਹੇਗੰਢ ਮੌਕੇ ਅੰਮ੍ਰਿਤਸਰ ਵਿਖੇ ਸਥਿਤ ਗੁਰਦੁਆਰਾ ਸਾਰਾਗੜ੍ਹੀ ਸਾਹਿਬ ਵਿਖੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਕਰਵਾਏ ਗਏ ਗੁਰਮਤਿ ਸਮਾਗਮ ਦੌਰਾਨ ਸਾਰਾਗੜ੍ਹੀ ਦੇ ਸ਼ਹੀਦਾਂ ਦੇ ਪਰਿਵਾਰਾਂ ਵਿੱਚੋਂ ਸ. ਰਣਜੀਤ ਸਿੰਘ, ਬਾਬਾ ਗੁਰਮੁਖ ਸਿੰਘ, ਸ. ਮਹਿੰਦਰ ਸਿੰਘ, ਬੀਬੀ ਸੰਤੋਖ ਕੌਰ, ਬੀਬੀ ਅਮਨੀਤ ਕੌਰ, ਬੀਬੀ ਸਿਮਰਜੀਤ ਕੌਰ ਨੂੰ ਸਨਮਾਨਿਤ ਕਰਨ ਸਮੇਂ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ, ਹੈਡ ਪ੍ਰਚਾਰਕ ਸ. ਜਗਦੇਵ ਸਿੰਘ ਤੇ ਹੋਰ। (12 ਸਤੰਬਰ)







ਗੁਰਦੁਆਰਾ ਡੇਰਾ ਬਾਬਾ ਅਜਾਪਾਲ ਸਿੰਘ ਵਿਖੇ ਮਹਾਰਾਜਾ ਰਿਪੁਦਮਨ ਸਿੰਘ ਨਾਭਾ ਨਾਲ ਸਬੰਧਤ ਨਾਭਾ ਦਿਵਸ ਦੀ 100 ਸਾਲਾ ਸ਼ਤਾਬਦੀ ਮੌਕੇ ਜਥੇਦਾਰ ਗਿਆਨੀ ਰਘਬੀਰ ਸਿੰਘ ਅਤੇ ਮਹਾਰਾਜਾ ਦੇ ਵੰਸ਼ਜ ਵਿਚੋਂ ਮਹਾਰਾਣੀ ਊਮਾ ਸਿੰਘ, ਮਹਾਰਾਣੀ ਪ੍ਰੀਤੀ ਸਿੰਘ ਅਤੇ ਯੁਵਰਾਜ ਅਤੇ ਉਦੈ ਪ੍ਰਤਾਪ ਸਿੰਘ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸਾਬਕਾ ਪ੍ਰਧਾਨ ਪ੍ਰੋ. ਕਿਰਪਾਲ ਸਿੰਘ ਬਡੂੰਗਰ ਤੇ ਭਾਈ ਗੋਬਿੰਦ ਸਿੰਘ ਲੌਂਗੋਵਾਲ, ਸਾਬਕਾ ਮੰਤਰੀ ਡਾ. ਦਲਜੀਤ ਸਿੰਘ ਚੀਮਾ, ਸ. ਸੁਰਜੀਤ ਸਿੰਘ ਰੱਖੜਾ, ਅੰਤ੍ਰਿੰਗ ਮੈਂਬਰ ਬੀਬੀ ਕੁਲਵਿੰਦਰ ਕੌਰ ਭੇਡਪੁਰਾ, ਮੈਂਬਰ ਜਥੇਦਾਰ ਸਤਵਿੰਦਰ ਸਿੰਘ ਟੌਹੜਾ ਤੇ ਬੀਬੀ ਕੁਲਦੀਪ ਕੌਰ ਟੌਹੜਾ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਅਤੇ ਸੰਗਤਾਂ ਦਾ ਭਾਰੀ ਇਕੱਠ। (9 ਸਤੰਬਰ)




ਗੁਰਦੁਆਰਾ ਸ੍ਰੀ ਗੰਗਸਰ ਸਾਹਿਬ ਜੈਤੋ ਵਿਖੇ ਜੈਤੋ ਦੇ ਮੋਰਚੇ ਦੀ 100 ਸਾਲਾ ਸ਼ਤਾਬਦੀ ਦੇ ਸਮਾਗਮਾਂ ਦੀ ਸ਼ੁਰੂਆਤ ਸਮੇਂ ਸੰਬੋਧਨ ਕਰਦੇ ਹੋਏ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਕਿਤਾਬਚਾ ਮੋਰਚਾ ਗੰਗਸਰ ਜੈਤੋ ਰਿਲੀਜ਼ ਕਰਨ ਸਮੇਂ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸੀਨੀਅਰ ਅਕਾਲੀ ਆਗੂ ਡਾ. ਦਲਜੀਤ ਸਿੰਘ ਚੀਮਾ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਗੁਰਪ੍ਰੀਤ ਸਿੰਘ ਝੱਬਰ, ਸ. ਗੁਰਮੇਲ ਸਿੰਘ ਸੰਗਤਪੁਰਾ, ਸ. ਅਵਤਾਰ ਸਿੰਘ ਵਣਵਾਲਾ, ਹਲਕਾ ਇੰਚਾਰਜ ਸ. ਸੂਬਾ ਸਿੰਘ ਬਾਦਲ, ਸ. ਰੇਸ਼ਮ ਸਿੰਘ, ਬੀਬੀ ਅਮਰਜੀਤ ਕੌਰ ਪੰਜਗਰਾਈਂ, ਬਾਬਾ ਗੁਰਦੇਵ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ। (14 ਸਤੰਬਰ)



ਭੱਟ ਸਾਹਿਬਾਨ ਦੇ ਗੁਰੂ ਸਾਹਿਬ ਨਾਲ ਮਿਲਾਪ ਦਿਵਸ ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਸਮੇਂ ਅਰਦਾਸ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਹਾਜ਼ਰ ਸਮੂਹ ਸਟਾਫ ਤੇ ਸੰਗਤਾਂ। (15 ਸਤੰਬਰ)



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀਆਂ ਹੜ੍ਹ ਪ੍ਰਭਾਵਿਤ ਖੇਤਰਾਂ ਵਿਚ ਸੇਵਾਵਾਂ ਲਈ ਵੱਖ-ਵੱਖ ਲੋਕਲ ਗੁਰਦੁਆਰਾ ਕਮੇਟੀਆਂ ਵੱਲੋਂ 6 ਲੱਖ 50 ਹਜ਼ਾਰ ਰੁਪਏ ਦੀ ਰਾਸ਼ੀ ਦਾ ਚੈੱਕ ਸਿੱਖ ਗੁਰਦੁਆਰਾ ਜੁਡੀਸ਼ੀਅਲ ਕਮਿਸ਼ਨ ਦੇ ਜੱਜ ਸ. ਦਲਬੀਰ ਸਿੰਘ ਮਾਹਲ ਅਤੇ ਸ. ਗੁਰਦੇਵ ਸਿੰਘ ਸੋਹਲ ਰਾਹੀਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੂੰ ਸੌਂਪਦੇ ਹੋਏ। ਇਸ ਤੋਂ ਪਹਿਲਾਂ ਇਨ੍ਹਾਂ ਵੱਲੋਂ ਵੱਖ-ਵੱਖ ਗੁਰਦੁਆਰਾ ਸਾਹਿਬਾਨ ਤੋਂ 12 ਲੱਖ 75 ਹਜ਼ਾਰ ਰੁਪਏ ਦੀ ਰਾਸ਼ੀ ਕੁਦਰਤੀ ਆਫ਼ਤ ਫੰਡ ਲਈ ਭੇਜੀ ਗਈ ਸੀ। (15 ਸਤੰਬਰ)



ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਪਹਿਲੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਤੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੱਕ ਨਗਰ ਕੀਰਤਨ ਦੀ ਆਰੰਭਤਾ ਸਮੇਂ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸਾਬਕਾ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ ਤੇ ਸ. ਸੁਰਜੀਤ ਸਿੰਘ ਭਿੱਟੇਵੱਡ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੇ ਸੰਗਤਾਂ। (16 ਸਤੰਬਰ)



ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸ਼ਹੀਦ ਭਾਈ ਕੇਹਰ ਸਿੰਘ ਦੇ ਸਪੁੱਤਰ ਸ. ਜਸਵੰਤ ਸਿੰਘ ਨੂੰ 2 ਲੱਖ 50 ਹਜ਼ਾਰ ਰੁਪਏ ਦਾ ਚੈੱਕ ਸੌਂਪਦੇ ਹੋਏ, ਨਾਲ ਹਨ ਅੰਤ੍ਰਿੰਗ ਮੈਂਬਰ ਬੀਬੀ ਗੁਰਿੰਦਰ ਕੌਰ ਭੋਲੂਵਾਲ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸਕੱਤਰ ਸ. ਪ੍ਰਤਾਪ ਸਿੰਘ, ਓ.ਐਸ.ਡੀ. ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੇ ਹੋਰ। (16 ਸਤੰਬਰ)



ਸ਼੍ਰੋਮਣੀ ਕਮੇਟੀ ਵੱਲੋਂ ਕਰਵਾਈ ਜਾਣ ਵਾਲੀ 2 ਅਤੇ 3 ਅਕਤੂਬਰ ਦੀ ਵਿਦਿਅਕ ਕਾਨਫਰੰਸ ਸਬੰਧੀ ਫੋਲਡਰ (ਕੀਤੇ ਜਾਣ ਵਾਲੇ ਸਮਾਗਮਾਂ ਦੀ ਰੂਪ-ਰੇਖਾ) ਜਾਰੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਮੈਂਬਰ ਸਾਹਿਬਾਨ, ਅਧਿਕਾਰੀ ਤੇ ਹੋਰ। (19 ਸਤੰਬਰ)




ਸਿੰਘ ਸਭਾ ਲਹਿਰ ਦੇ 150ਵੇਂ ਸਥਾਪਨਾ ਦਿਵਸ ਨੂੰ ਸਮਰਪਿਤ ਖ਼ਾਲਸਾ ਕਾਲਜ ਅੰਮ੍ਰਿਤਸਰ ਵਿਖੇ ਕਰਵਾਏ ਸੈਮੀਨਾਰ ਦੌਰਾਨ 'ਸਿੰਘ ਸਭਾ ਲਹਿਰ ਸਥਾਪਨਾ, ਉਦੇਸ਼, ਕਾਰਜ ਤੇ ਪ੍ਰਾਪਤੀਆਂ' ਕਿਤਾਬਚਾ ਜਾਰੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਅਕਾਲੀ ਆਗੂ ਡਾ. ਦਲਜੀਤ ਸਿੰਘ ਚੀਮਾ, ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਮੈਂਬਰ ਸ. ਰਜਿੰਦਰ ਸਿੰਘ ਮਹਿਤਾ, ਸ. ਗੁਰਮੀਤ ਸਿੰਘ ਬੂਹ, ਭਾਈ ਅਜਾਇਬ ਸਿੰਘ ਅਭਿਆਸੀ ਤੇ ਸ. ਸੁਖਵਰਸ਼ ਸਿੰਘ ਪੰਨੂੰ, ਪ੍ਰਿੰਸੀਪਲ ਡਾ. ਮਹਿਲ ਸਿੰਘ, ਡਾ. ਇੰਦਰਜੀਤ ਸਿੰਘ ਗੋਗੋਆਣੀ, ਡਾ. ਹਰਭਜਨ ਸਿੰਘ, ਓਐੱਸਡੀ ਸ. ਸਤਬੀਰ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸਾਬਕਾ ਸਕੱਤਰ ਸ. ਬਲਵਿੰਦਰ ਸਿੰਘ ਜੌੜਾਸਿੰਘਾ, ਡਾ. ਰਾਜਵਿੰਦਰ ਸਿੰਘ ਜੋਗਾ, ਸ. ਸੁਰਿੰਦਰ ਸਿੰਘ ਤੇ ਹੋਰ। (21 ਸਤੰਬਰ)



ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਦੀਆਂ ਤਿਆਰੀਆਂ ਸਬੰਧੀ ਸ਼੍ਰੋਮਣੀ ਕਮੇਟੀ ਤੇ ਜ਼ਿਲ੍ਹਾ ਪ੍ਰਸ਼ਾਸਨ ਦੀ ਇਕੱਤਰਤਾ ਵਿਚ ਮੌਜੂਦ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਭਾਈ ਮਨਜੀਤ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਿਜੈ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ. ਹਰਪ੍ਰੀਤ ਸਿੰਘ, ਵਧੀਕ ਮੈਨੇਜਰ ਸ. ਗੁਰਪ੍ਰੀਤ ਸਿੰਘ, ਸ. ਨਿਸ਼ਾਨ ਸਿੰਘ, ਸ. ਬਿਕਰਮਜੀਤ ਸਿੰਘ, ਐਸਐਚਓ ਸ. ਜਸਪਾਲ ਸਿੰਘ, ਸ. ਪਰਮਜੀਤ ਸਿੰਘ, ਇੰਸ: ਸੰਦੀਪ ਸਿੰਘ ਤੇ ਹੋਰ। (22 ਸਤੰਬਰ)



ਬਾਬਾ ਫਰੀਦ ਜੀ ਦੇ ਜਨਮ ਦਿਹਾੜੇ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕਰਵਾਏ ਗਏ ਸਮਾਗਮ ਮੌਕੇ ਅਰਦਾਸ ਵਿਚ ਸ਼ਾਮਲ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਿਜੈ ਸਿੰਘ, ਮੈਨੇਜਰ ਸ. ਸੁਖਮੇਲ ਸਿੰਘ, ਸ. ਇਕਬਾਲ ਸਿੰਘ ਮੁਖੀ, ਸੁਪਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਅਤੇ ਸੰਗਤਾਂ। (23 ਸਤੰਬਰ)



ਹਰਿਆਣਾ ਦੇ ਕੁਰੂਕਸ਼ੇਤਰ ਵਿਖੇ ਗੁਰਮਤਿ ਸਮਾਗਮ ਦੌਰਾਨ ਕਾਰ ਸੇਵਾ ਵਾਲੇ ਮਹਾਂਪੁਰਖਾਂ ਨੂੰ ਸਨਮਾਨਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਮੈਂਬਰ ਸ. ਹਰਭਜਨ ਸਿੰਘ ਮਸਾਣਾਂ, ਸ. ਸਰਵਣ ਸਿੰਘ ਕੁਲਾਰ, ਸ. ਤੇਜਿੰਦਰਪਾਲ ਸਿੰਘ ਢਿੱਲੋਂ, ਬੀਬੀ ਮਨਜੀਤ ਕੌਰ, ਸ. ਗੁਰਮੀਤ ਸਿੰਘ ਸੇਖ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ। (23 ਸਤੰਬਰ)



ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਭਾਈ ਲਾਲੋ ਜੀ ਦੇ ਜਨਮ ਦਿਹਾੜੇ ਸਮੇਂ ਕਰਵਾਏ ਗਏ ਗੁਰਮਤਿ ਸਮਾਗਮ ਦੌਰਾਨ ਅਰਦਾਸ ਵਿਚ ਸ਼ਾਮਲ ਮੈਨੇਜਰ ਸ. ਬਘੇਲ ਸਿੰਘ ਅਤੇ ਸੰਗਤਾਂ (23 ਸਤੰਬਰ)



ਗੁਰਦੁਆਰਾ ਬਾਉਲੀ ਸਾਹਿਬ ਵਿਖੇ ਬਣੇ ਨਵੇਂ ਸ਼ੈੱਡ ਦਾ ਉਦਘਾਟਨ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਬਾਬਾ ਕਸ਼ਮੀਰ ਸਿੰਘ ਭੂਰੀ ਵਾਲੇ, ਮੈਂਬਰ ਸ. ਅਮਰਜੀਤ ਸਿੰਘ ਬੰਡਾਲਾ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਬਲਵਿੰਦਰ ਸਿੰਘ ਵੇਈਂ ਪੂੰਈਂ, ਸ. ਖੁਸ਼ਵਿੰਦਰ ਸਿੰਘ ਭਾਟੀਆ, ਬੀਬੀ ਹਰਜਿੰਦਰ ਕੌਰ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸਿੰਘ ਪੰਨੂ, ਸਕੱਤਰ ਸ. ਪ੍ਰਤਾਪ ਸਿੰਘ, ਬੀਬੀ ਰਜਿੰਦਰ ਕੌਰ ਫਤਿਹਾਬਾਦ, ਸ. ਪਰਮਜੀਤ ਸਿੰਘ, ਸ. ਅਜਿੰਦਰ ਸਿੰਘ, ਬੀਬੀ ਜੋਗਿੰਦਰ ਕੌਰ, ਸ. ਅਵਤਾਰ ਸਿੰਘ ਰਿਆ ਤੇ ਹੋਰ। (24 ਸਤੰਬਰ)



ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਮੌਜੂਦ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰਾਨ ਤੇ ਸ਼੍ਰੋਮਣੀ ਕਮੇਟੀ ਅਧਿਕਾਰੀ। (25 ਸਤੰਬਰ)



ਸ਼੍ਰੋਮਣੀ ਕਮੇਟੀ ਵੱਲੋਂ ਗਠਤ ਅੰਤਰਰਾਸ਼ਟਰੀ ਸਿੱਖ ਸਲਾਹਕਾਰ ਬੋਰਡ ਦੀ ਡਿਜੀਟਲ ਮਾਧਿਅਮ ਰਾਹੀਂ ਹੋਈ ਇਕੱਤਰਤਾ ਸਮੇਂ ਅਗਵਾਈ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਸ਼ਾਮਲ ਭਾਈ ਮਹਿੰਦਰ ਸਿੰਘ ਮੁਖੀ ਗੁਰੂ ਨਾਨਕ ਨਿਸ਼ਕਾਮ ਸੇਵਕ ਜਥਾ ਯੂਕੇ, ਬੀਬੀ ਇੰਦਰਜੀਤ ਕੌਰ ਸਿੰਘ ਯੂਨਾਮ ਇੰਟਰਨੈਸ਼ਨਲ ਅਮਰੀਕਾ, ਸ. ਗੁਰਮੀਤ ਸਿੰਘ ਰੰਧਾਵਾ ਯੂਕੇ, ਡਾ. ਕਵਲਜੀਤ ਕੌਰ ਯੂਕੇ, ਸ. ਰਾਜਬੀਰ ਸਿੰਘ ਕੈਨੇਡਾ, ਡਾ. ਗੁਰਚਰਨਜੀਤ ਸਿੰਘ ਲਾਂਬਾ ਅਮਰੀਕਾ, ਭਾਈ ਗੁਰਬਖਸ਼ ਸਿੰਘ ਗੁਲਸ਼ਨ ਯੂਕੇ ਤੇ ਵੱਖ-ਵੱਖ ਦੇਸ਼ਾਂ ਦੇ ਪ੍ਰਤੀਨਿਧ। (25 ਸਤੰਬਰ)



ਅਕਾਲੀ ਲਹਿਰ ਤੇ ਜੈਤੋ ਦਾ ਮੋਰਚਾ ਪੁਸਤਕ ਜਾਰੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖ਼ਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ ਤੇ ਸ. ਮਲਕੀਤ ਸਿੰਘ ਚੰਗਾਲ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ , ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਕਰਮਜੀਤ ਸਿੰਘ, ਡਾਇਰੈਕਟਰ ਇਤਿਹਾਸ ਸ. ਗੁਰਮੀਤ ਸਿੰਘ ਮੁਕਤਸਰੀ। (25 ਸਤੰਬਰ)



(1) ਦੋਰਾਹਾ ਵਿਖੇ ਕਰਵਾਏ ਗਏ ਬੱਚਿਆਂ ਦੇ ਦਸਤਾਰ ਮੁਕਾਬਲੇ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਨੂੰ ਸਨਮਾਨਿਤ ਕਰਦੇ ਹੋਏ ਸਾਬਕਾ ਜੂਨੀ:ਮੀਤ ਪ੍ਰਧਾਨ ਜਥੇਦਾਰ ਹਰਪਾਲ ਸਿੰਘ ਜੱਲ੍ਹਾ ਤੇ ਬਾਬਾ ਬੂਟਾ ਸਿੰਘ ਗੁਰਥੜੀ ਵਾਲੇ ਅਤੇ ਇਲਾਕੇ ਦੀਆਂ ਹੋਰ ਪ੍ਰਮੁੱਖ ਸ਼ਖਸੀਅਤਾਂ। (9 ਸਤੰਬਰ) (2) ਸ਼੍ਰੋਮਣੀ ਕਮੇਟੀ ਮੈਂਬਰ ਸ. ਸਰਵਣ ਸਿੰਘ ਕੁਲਾਰ ਨਮਿੱਤ ਸ਼ੋਕ ਸਭਾ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਮੈਂਬਰ ਬੀਬੀ ਕੁਲਦੀਪ ਕੌਰ ਟੌਹੜਾ, ਸਕੱਤਰ ਸ. ਪ੍ਰਤਾਪ ਸਿੰਘ, ਹੋਰ ਅਧਿਕਾਰੀ ਤੇ ਕਰਮਚਾਰੀ। (21 ਸਤੰਬਰ) (3) ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਤੋਂ ਸੇਵਾ ਮੁਕਤ ਹੋਏ ਵਧੀਕ ਸਕੱਤਰ ਸ. ਸਿਮਰਜੀਤ ਸਿੰਘ, ਖਜਾਨਚੀ ਸ. ਮੁਖਤਾਰ ਸਿੰਘ ਕੁਹਾੜਕਾ, ਗੁਰਦੁਆਰਾ ਇੰਸਪੈਕਟਰ ਸ. ਗੁਰਚਰਨ ਸਿੰਘ ਤੇ ਸ. ਲਖਵਿੰਦਰ ਸਿੰਘ ਨੂੰ ਵਿਦਾਇਗੀ ਦੇਣ ਸਮੇਂ ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ, ਵਧੀਕ ਸਕੱਤਰ, ਮੀਤ ਸਕੱਤਰ ਤੇ ਮੈਨੇਜਰ ਸਾਹਿਬਾਨ ਤੇ ਕਰਮਚਾਰੀ। (30 ਸਤੰਬਰ)

(ਪੰਨਾ ੧੮ ਦਾ ਬਾਕੀ)

ਲੋਕਾਂ ਨੂੰ ਮੂੰਹਤੋੜ ਜਵਾਬ ਦੇਵੇ, ਜੋ ਗੁਰੂ ਸਾਹਿਬਾਨ ਦੀ ਵਿਚਾਰਧਾਰਾ ਨੂੰ ਢਾਅ ਲਗਾਉਣ ਦੀ ਕੋਸ਼ਿਸ਼ ਕਰ ਰਹੇ ਹਨ।

ਇਸੇ ਦੌਰਾਨ ਗੁਰਦੁਆਰਾ ਬਾਬਾ ਮੱਖਣ ਸ਼ਾਹ ਲੁਬਾਣਾ ਸਿੱਖ ਸੈਂਟਰ ਨਿਊਯਾਰਕ ਦੇ ਪ੍ਰਧਾਨ ਸ. ਦਲੇਰ ਸਿੰਘ ਨੇ ਇਹ ਸਮਾਗਮ ਕਰਨ ਲਈ ਸ਼੍ਰੋਮਣੀ ਕਮੇਟੀ ਦਾ ਧੰਨਵਾਦ ਕੀਤਾ। ਇਸ ਤੋਂ ਇਲਾਵਾ ਅਮਰੀਕਾ ਤੋਂ ਪੁਜੇ ਸ. ਰਘਬੀਰ ਸਿੰਘ ਬੱਬੀ, ਜਨਰਲ ਸਕੱਤਰ ਸ. ਸੁਖਜਿੰਦਰ ਸਿੰਘ ਰਿੰਪੀ ਤੇ ਸ. ਸਤਨਾਮ ਸਿੰਘ ਟਾਹਲੀ ਨੇ ਵੀ ਸੰਬੋਧਨ ਕੀਤਾ। ਸਟੇਜ ਦੀ ਸੇਵਾ ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕ ਭਾਈ ਬਲਦੇਵ ਸਿੰਘ ਤੇ ਭਾਈ ਸਤਵੰਤ ਸਿੰਘ ਨੇ ਨਿਭਾਈ। ਸਮਾਗਮ ਦੌਰਾਨ ਗੁਰਦੁਆਰਾ ਬਾਬਾ ਮੱਖਣ ਸ਼ਾਹ ਲੁਬਾਣਾ ਸਿੱਖ ਸੈਂਟਰ ਨਿਊਯਾਰਕ ਕਮੇਟੀ ਵੱਲੋਂ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਸਮੇਤ ਹੋਰ ਸ਼ਖ਼ਸੀਅਤਾਂ ਨੂੰ ਸਨਮਾਨਿਤ ਕੀਤਾ ਗਿਆ।

ਇਸ ਮੌਕੇ ਗੁਰਦੁਆਰਾ ਬਾਬਾ ਮੱਖਣ ਸ਼ਾਹ ਲੁਬਾਣਾ ਸਿੱਖ ਸੈਂਟਰ ਨਿਊਯਾਰਕ ਤੋਂ ਸ. ਗਰੀਬ ਸਿੰਘ ਕਾਲੀ ਪਿਹੋਵਾ, ਚੇਅਰਮੈਨ ਸ. ਅਮਰੀਕ ਸਿੰਘ ਮੋਰਥਲੀ, ਹੈੱਡ ਗ੍ਰੰਥੀ ਭਾਈ ਜਸਪਾਲ ਸਿੰਘ, ਬੀਬੀ ਕੈਲਾਸ਼ ਕੌਰ, ਬੀਬੀ ਅੰਮ੍ਰਿਤ ਕੌਰ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਪ੍ਰੋ. ਸੁਖਦੇਵ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ, ਗਿਆਨੀ ਬਲਜੀਤ ਸਿੰਘ ਅਰਦਾਸੀਆ, ਮੈਨੇਜਰ ਸ. ਸੁਖਰਾਜ ਸਿੰਘ, ਸ. ਬਘੇਲ ਸਿੰਘ, ਸ. ਸਤਿੰਦਰ ਸਿੰਘ ਸਮੇਤ ਸੰਗਤ ਮੌਜੂਦ ਸੀ।੯ ਸਤੰਬਰ

# ਪੰਥਪ੍ਰਸਤ ਸਿੱਖ ਮਹਾਰਾਜਾ ਰਿਪੁਦਮਨ ਸਿੰਘ ਨਾਲ ਸਬੰਧਤ 'ਨਾਭਾ ਦਿਵਸ' ਦੀ ਸੌ ਸਾਲਾ ਸ਼ਤਾਬਦੀ:

## ਸਿਰਮੌਰ ਸੰਸਥਾਵਾਂ 'ਤੇ ਪੰਥ ਵਿਰੋਧੀ ਤਾਕਤਾਂ ਦੇ ਹਮਲਿਆਂ ਨੂੰ ਪੰਥਪ੍ਰਸਤੀ ਨਾਲ ਹੀ ਰੋਕਿਆ ਜਾ ਸਕਦਾ : ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ

## ਨਿੱਜਵਾਦ ਛੱਡਕੇ ਮਹਾਰਾਜਾ ਰਿਪੁਦਮਨ ਸਿੰਘ ਵਾਂਗ ਵਿਖਾਉਣੀ ਹੋਵੇਗੀ ਕੌਮ ਅਤੇ ਪੰਥਪ੍ਰਸਤੀ: ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਨਾਭਾ/ਪਟਿਆਲਾ- ਪੰਥਪ੍ਰਸਤ ਸਿੱਖ ਮਹਾਰਾਜਾ ਰਿਪੁਦਮਨ ਸਿੰਘ ਨਾਭਾ ਨਾਲ ਸਬੰਧਤ ਮਨਾਏ ਜਾਂਦੇ ਨਾਭਾ ਦਿਵਸ ਦੀ ੧੦੦ ਸਾਲਾ ਸ਼ਤਾਬਦੀ ਮੌਕੇ ਵੱਖ-ਵੱਖ ਪੰਥਕ ਸਖਸ਼ੀਅਤਾਂ ਨੇ ਸੰਬੋਧਨ ਕਰਦਿਆਂ ਸਿੱਖ ਕੌਮ ਨੂੰ ਇਤਿਹਾਸ ਤੋਂ ਸੇਧ ਲੈਂਦਿਆਂ ਪੰਥਪ੍ਰਸਤੀ ਵਿਚ ਪਰਪੱਕ ਰਹਿਣ ਦੀ ਲੋੜ 'ਤੇ ਜ਼ੋਰ ਦਿੱਤਾ। ਇਸ ਮੌਕੇ ਗੁਰਦੁਆਰਾ ਡੇਰਾ ਬਾਬਾ ਅਜਾਪਾਲ ਸਿੰਘ ਨਾਭਾ ਵਿਖੇ ਆਯੋਜਿਤ ਕੀਤੇ ਗਏ ਸ਼ਤਾਬਦੀ ਸਮਾਗਮ ਮੌਕੇ ਵੱਖ ਵੱਖ ਪੰਥਕ ਸਖਸ਼ੀਅਤਾਂ ਪੁੱਜੀਆਂ ਹੋਈਆਂ ਸਨ, ਜਿਨ੍ਹਾਂ ਵਿਚੋਂ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸਾਬਕਾ ਪ੍ਰਧਾਨ ਪ੍ਰੋ. ਕਿਰਪਾਲ ਸਿੰਘ ਬਡੂੰਗਰ, ਭਾਈ ਗੋਬਿੰਦ ਸਿੰਘ ਲੌਂਗੋਵਾਲ ਆਦਿ ਉਚੇਚੇ ਤੌਰ 'ਤੇ ਸ਼ਾਮਲ ਹੋਏ। ਸ਼ਤਾਬਦੀ ਸਮਾਗਮ ਦੌਰਾਨ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ੧੦੦ ਸਾਲਾ ਨਾਭਾ ਦਿਵਸ ਮੌਕੇ ਸਿੱਖ ਮਹਾਰਾਜਾ ਰਿਪੁਦਮਨ ਸਿੰਘ ਨਾਭਾ ਨੂੰ ਸ਼ਰਧਾ ਸਤਿਕਾਰ ਭੇਟ ਕਰਦਿਆਂ ਕਿਹਾ ਕਿ ਗੁਰਦੁਆਰਾ ਸੁਧਾਰ ਲਹਿਰ ਦੌਰਾਨ ਉਨ੍ਹਾਂ ਵੱਲੋਂ ਨਿਭਾਈ ਨਿਰਣਾਇਕ ਭੂਮਿਕਾ ਨੂੰ ਵੱਖ ਕਰਕੇ ਨਹੀਂ ਦੇਖਿਆ ਜਾ ਸਕਦਾ ਕਿਉਂਕਿ

ਅੱਜ ਤੋਂ ੧੦੦ ਸਾਲ ਪਹਿਲਾਂ ਅੰਗਰੇਜ਼ ਹਕੂਮਤ ਨੂੰ ਵੀ ਮਹਾਰਾਜਾ ਦੀ ਪੰਥਪ੍ਰਸਤੀ ਅੱਗੇ ਝੁਕਣਾ ਪਿਆ, ਜਿਨ੍ਹਾਂ ਨੇ ਜਲਾਵਤਨੀ ਸਹੀ, ਜੇਲ੍ਹ 'ਚ ਤਸ਼ੱਦਦ ਤੱਕ ਝੱਲਿਆ, ਪਰ ਸਿੱਖੀ ਸਿਧਾਂਤ ਨਾ ਛੱਡੇ ਉਨ੍ਹਾਂ ਵੱਲੋਂ ਧਰਮ 'ਚ ਦ੍ਰਿੜ ਰਹਿਣ ਦਾ ਮਾਰਗ ਰਹਿੰਦੇ ਇਤਿਹਾਸ ਦੇ ਪੰਨਿਆਂ ਰਾਹੀਂ ਸਾਰਿਆਂ ਦਾ ਮਾਰਗ ਦਰਸ਼ਨ ਕਰਦਾ ਰਹੇਗਾ। ਉਨ੍ਹਾਂ ਕਿਹਾ ਕਿ ਅੱਜ ਸਿਰਮੌਰ ਸੰਸਥਾਵਾਂ 'ਤੇ ਕੀਤੇ ਜਾ ਰਹੇ ਪੰਥ ਵਿਰੋਧੀ ਤਾਕਤਾਂ ਦੇ ਹਮਲਿਆਂ ਨੂੰ ਪੰਥਪ੍ਰਸਤੀ ਨਾਲ ਹੀ ਰੋਕਿਆ ਜਾ ਸਕਦਾ।

ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਜਿਹੜਾ ਜਜਬਾ ੧੦੦ ਸਾਲ ਪਹਿਲਾਂ ਸਾਡੀ ਕੌਮ ਅੰਦਰ ਸੀ ਉਹ ਸਾਡਾ ਜਾਹੋ-ਜਲਾਲ ਕਿੱਥੇ ਹੈ। ਉਨ੍ਹਾਂ ਕਿਹਾ ਕਿ ਅੱਜ ਇਸ ਪ੍ਰਤੀ ਚਿੰਤਨ ਅਤੇ ਚਿੰਤਾ ਕਰਨ ਦੀ ਲੋੜ ਇਸ ਕਰਕੇ ਹੈ ਕਿ ਆਪਣੇ ਪਿਛੋਕੜ ਇਤਿਹਾਸ ਵੱਲ ਨਿਗਾਹ ਜ਼ਰੂਰ ਮਾਰੀਏ ਅਤੇ ਸੰਕਲਪ ਕਰੀਏ ਕਿ ਆਖਰੀ ਸਾਹਾਂ ਤੱਕ ਆਪਣੇ ਧਰਮ ਅਤੇ ਕੌਮ ਪ੍ਰਤੀ ਫਰਜ਼ਾਂ ਦੀ ਪਹਿਰੇਦਾਰੀ ਕਰਦੇ ਰਹਾਂਗੇ। ਸਿੰਘ ਸਾਹਿਬ ਨੇ ਕਿਹਾ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸਿੱਖਾਂ ਦੀ ਨੁਮਾਇੰਦਾ ਜਥੇਬੰਦੀ ਹੈ, ਪ੍ਰੰਤੂ ਜਿਸ ਤਰ੍ਹਾਂ ਮੌਜੂਦਾ ਹਾਲਾਤਾਂ ਅੰਦਰ ਪੰਥਕ ਵਿਰੋਧੀ ਸ਼ਕਤੀਆਂ ਸਿਰਮੌਰ ਸੰਸਥਾ ਨੂੰ ਬਦਨਾਮ ਕਰਨ ਦੀਆਂ ਕੋਝੀਆਂ ਚਾਲਾਂ ਚੱਲ ਰਹੀਆਂ ਹਨ ਅਤੇ ਅਜਿਹੇ ਹਮਲੇ ਕਰ ਰਹੀਆਂ ਹਨ, ਜਿਨ੍ਹਾਂ ਨੂੰ ਸਿੱਖ ਕੌਮ ਕਦੇ ਵੀ ਬਰਦਾਸ਼ਤ ਨਹੀਂ ਕਰੇਗੀ। ਉਨ੍ਹਾਂ ਕਿਹਾ ਕਿ ਅੱਜ ਜੇ ਸੰਗਤ ੧੦੦ ਸਾਲਾ ਨਾਭਾ ਦਿਵਸ ਮੌਕੇ ਸਿੱਖ ਮਹਾਰਾਜਾ ਰਿਪੁਦਮਨ ਸਿੰਘ ਨੂੰ ਸ਼ਰਧਾ ਸਤਿਕਾਰ ਭੇਂਟ ਕਰਨ ਪੁੱਜੀ ਹੈ ਤਾਂ ਸਾਰਿਆਂ ਨੂੰ ਸਿੱਖੀ ਸਿਧਾਂਤਾਂ 'ਤੇ ਪਹਿਰਾ ਦਿੰਦੇ ਹੋਏ ਉਹੀ ਪੰਥਕ ਜਾਹੋ ਜਲਾਲ ਪੈਦਾ ਕਰਦੇ ਹੋਏ ਪੰਥ ਵਿਰੋਧੀ ਤਾਕਤਾਂ ਨੂੰ ਢੁਕਵਾਂ ਜਵਾਬ ਦੇ ਕੇ ਪੰਥਕ ਫਰਜ਼ਾਂ ਦੀ ਪਹਿਰੇਦਾਰੀ ਕਰਨੀ ਹੋਵੇਗੀ।

ਇਸ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਮਹਾਰਾਜਾ ਰਿਪੁਦਮਨ ਸਿੰਘ ਨੇ ਗੁਰ ਸਿਧਾਂਤਾਂ 'ਤੇ ਪਹਿਰਾ ਦਿੱਤਾ ਅਤੇ ਰਾਜ ਸੱਤਾ ਨੂੰ ਲਾਂਭੇ ਕਰਕੇ ਪੰਥਪ੍ਰਸਤੀ ਤੇ ਗੁਰ ਸਿਧਾਂਤ ਨੂੰ ਹੀ ਪਹਿਲ ਦਿੱਤੀ ਹੈ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਦੇ ਫਲਸਫੇ ਵਿਚੋਂ ਸਮੁੱਚੀ ਮਾਨਵਤਾ ਨੂੰ ਵੱਡਮੁੱਲਾ ਸਿਧਾਂਤ ਮਿਲਿਆ ਹੈ, ਪ੍ਰੰਤੂ ਸਮੇਂ ਨਾਲੇ ਸਾਡੇ ਵਿਚੋਂ ਪੰਥਪ੍ਰਸਤੀ ਗਾਇਬ ਰਹਿਣ ਲੱਗ ਪਈ ਹੈ ਇਸ ਕਰਕੇ ਸਾਡੀਆਂ ਸਿਰਮੌਰ ਅਤੇ ਮਾਨਮੱਤੀ ਸੰਸਥਾਵਾਂ 'ਤੇ ਲੁਕਵੇਂ ਢੰਗ ਨਾਲ ਹਮਲੇ ਕੀਤੇ ਜਾ ਰਹੇ ਹਨ, ਅੱਜ ਲੋੜ ਹੈ ਕਿ ਮਹਾਰਾਜਾ ਰਿਪੁਦਮਨ ਸਿੰਘ ਵਾਂਗ ਆਪਣਾ ਨਿੱਜਵਾਦ ਛੱਡਕੇ ਸਮੁੱਚੀ ਕੌਮ ਨੂੰ ਵਿਖਾਈ ਕੌਮਪ੍ਰਸਤੀ ਅਤੇ ਪੰਥਪ੍ਰਸਤੀ ਵੱਲ ਲਿਜਾਈਏ ਅਤੇ ਆਪਣੀ ਜੀਵਨ ਜਾਂਚ ਵਿਚ ਗੁਰੂ-ਸਿਧਾਂਤ ਨੂੰ ਸ਼ਾਮਲ ਕਰੀਏ ਤਾਂ ਕਿ ਕੋਝੇ ਹੱਥਕੰਢੇ ਅਪਣਾਉਣ ਵਾਲੀਆਂ ਤਾਕਤਾਂ ਅਤੇ ਸਾਜਿਸ਼ਾਂ ਪ੍ਰਤੀ ਅਸੀਂ ਦ੍ਰਿੜਤਾ ਨਾਲ ਸੰਘਰਸ਼ ਕਰ ਸਕੀਏ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਕੌਮ ਅੰਦਰ ਭਰਾ ਮਾਰੂ ਜੰਗ ਛੇੜਨ ਵਾਲਿਆਂ ਪ੍ਰਤੀ ਸਾਨੂੰ ਸੋਚਣਾ ਪਵੇਗਾ, ਸਮਝਣਾ ਤੇ ਵਿਚਾਰਨਾ ਪਵੇਗਾ ਇਹ ਤਾਂ ਹੀ ਹੋ ਸਕਦਾ ਜੇ ਸਾਡੇ ਅੰਦਰ ਕੌਮ ਅਤੇ ਪੰਥਪ੍ਰਸਤੀ ਹੋਵੇ ਤੇ ਗੁਰਸਿਧਾਂਤ 'ਤੇ ਪਹਿਰਾ ਦੇਣ ਦੇ ਅਸੀਂ ਸਮਰਥ ਹੋਵੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅੱਜ ਪੰਜਾਬ ਵਿਚ ਅਜਿਹੀਆਂ ਤਾਕਤਾਂ ਕੰਮ ਕਰ ਰਹੀਆਂ, ਜਿਨ੍ਹਾਂ ਦਾ ਮਕਸਦ ਸਿੱਖਾਂ ਦੀਆਂ ਧਾਰਮਕ ਸੰਸਥਾਵਾਂ ਅਤੇ ਉਨ੍ਹਾਂ ਦੀ ਮਰਿਆਦਾ 'ਤੇ ਸੱਟ ਮਾਰੀ ਜਾਵੇ, ਪ੍ਰੰਤੂ ਸਿਰਮੌਰ ਸੰਸਥਾ ਆਪਣੇ ਫਰਜ਼ਾਂ ਦੀ ਪਹਿਰੇਦਾਰੀ ਕਰਦੀ ਹੋਈ ਅਜਿਹੇ ਮਨਸੂਬਿਆਂ ਨੂੰ ਕਦੇ ਵੀ ਸਫਲ ਨਹੀਂ ਹੋਣ ਦੇਵੇਗੀ। ਇਸ ਮੌਕੇ ਸ਼੍ਰੋਮਣੀ ਅਕਾਲੀ ਦਲ ਦੇ ਸੀਨੀਅਰ ਆਗੂ ਸਾਬਕਾ ਮੰਤਰੀ ਡਾ. ਦਲਜੀਤ ਸਿੰਘ ਚੀਮਾ ਅਤੇ ਸਾਬਕਾ ਮੈਂਬਰ ਪਾਰਲੀਮੈਂਟ ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ ਨੇ ਵੀ ਸਿਰਮੌਰ ਸੰਸਥਾ ਪ੍ਰਤੀ ਕੀਤੇ ਜਾ ਰਹੇ ਕੂੜ ਪ੍ਰਚਾਰ ਬਾਰੇ ਚਾਨਣਾ ਪਾਉਂਦਿਆਂ ਕਿਹਾ ਕਿ ਆਓ ਸ਼ਤਾਬਦੀਆਂ ਮਨਾਉਣ ਦੇ ਇਸ ਮੰਤਵ ਨੂੰ ਸਮਝਦੇ ਹੋਏ ਆਪਣੀ ਕੌਮ ਅਤੇ ਧਰਮ ਪ੍ਰਤੀ ਫਰਜ਼ ਨਿਭਾਉਣ ਦਾ ਅਹਿਦ ਕਰੀਏ। ਸ਼ਤਾਬਦੀ ਸਮਾਗਮ ਦੌਰਾਨ ਉਚੇਚੇ ਤੌਰ 'ਤੇ

ਸਿੱਖ ਮਹਾਰਾਜਾ ਰਿਪੁਦਮਨ ਸਿੰਘ ਦੇ ਵੰਸ਼ਜ ਵਿਚੋਂ ਮਹਾਰਾਣੀ ਉਮਾ ਸਿੰਘ, ਮਹਾਰਾਣੀ ਪ੍ਰੀਤੀ ਸਿੰਘ ਅਤੇ ਯੁਵਰਾਜ ਅਭੈ ਉਦੇ ਪ੍ਰਤਾਪ ਸਿੰਘ ਨੂੰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਨਮਾਨਤ ਵੀ ਕੀਤਾ ਗਿਆ। ਧਾਰਮਕ ਸਮਾਗਮ ਦੌਰਾਨ ਸੱਚਖੰਡ ਸ੍ਰੀ ਦਰਬਾਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸਤਿੰਦਰਬੀਰ ਸਿੰਘ ਨੇ ਗੁਰਬਾਣੀ ਕੀਰਤਨ ਅਤੇ ਕਥਾਵਾਚਕ ਭਾਈ ਸਰਬਜੀਤ ਸਿੰਘ ਲੁਧਿਆਣੇ ਵਾਲੇ ਤੇ ਭਾਈ ਪ੍ਰਿਤਪਾਲ ਸਿੰਘ ਨੇ ਕਥਾ ਵਿਚਾਰਾਂ ਰਾਹੀਂ ਸੰਗਤਾਂ ਨੂੰ ਨਿਹਾਲ ਕੀਤਾ।

ਧਾਰਮਕ ਸਮਾਗਮ ਦੌਰਾਨ ਸਾਬਕਾ ਪ੍ਰਧਾਨ ਪ੍ਰੋ. ਕਿਰਪਾਲ ਸਿੰਘ ਬਡੂੰਗਰ, ਭਾਈ ਗੋਬਿੰਦ ਸਿੰਘ ਲੌਂਗੋਵਾਲ, ਅੰਤ੍ਰਿੰਗ ਕਮੇਟੀ ਮੈਂਬਰ ਜਥੇਦਾਰ ਜਰਨੈਲ ਸਿੰਘ ਕਰਤਾਰਪੁਰ, ਜਥੇਦਾਰ ਸਤਵਿੰਦਰ ਸਿੰਘ ਟੌਹੜਾ, ਬੀਬੀ ਹਰਦੀਪ ਕੌਰ ਖੋਖ, ਬੀਬੀ ਕੁਲਦੀਪ ਕੌਰ ਟੌਹੜਾ, ਬੀਬੀ ਗੁਰਿੰਦਰ ਕੌਰ ਭੋਲੂਵਾਲ, ਜਥੇਦਾਰ ਬਲਤੇਜ ਸਿੰਘ ਖੋਖ, ਬਾਬਾ ਬੂਟਾ ਸਿੰਘ, ਜਗਸੀਰ ਸਿੰਘ ਮਾਂਗੇਆਣਾ, ਅਵਤਾਰ ਸਿੰਘ ਮਾਂਗੇਆਣਾ, ਅਵਤਾਰ ਸਿੰਘ ਵਣਵਾਲਾ, ਜਸਮੇਰ ਸਿੰਘ ਲਾਛੜੂ, ਸਾਬਕਾ ਮੰਤਰੀ ਸ. ਸੁਰਜੀਤ ਸਿੰਘ ਰੱਖੜਾ, ਸਾਬਕਾ ਵਿਧਾਇਕ ਹਰਿੰਦਰਪਾਲ ਸਿੰਘ ਚੰਦੂਮਾਜਰਾ, ਮੱਖਣ ਸਿੰਘ ਲਾਲਕਾ, ਬਾਬੂ ਕਬੀਰ ਦਾਸ, ਜਸਪਾਲ ਸਿੰਘ ਬਿੱਟੂ ਚੱਠਾ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸੱਚਖੰਡ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸਿਮਰਜੀਤ ਸਿੰਘ ਕੰਗ, ਹੈਡ ਪ੍ਰਚਾਰਕ ਸਰਬਜੀਤ ਸਿੰਘ ਢੋਟੀਆਂ, ਇੰਚਾਰਜ ਕਰਤਾਰ ਸਿੰਘ, ਵਿਧਾਇਕ ਦੇਵ ਸਿੰਘ ਮਾਨ, ਬਾਬਾ ਕਸ਼ਮੀਰਾ ਸਿੰਘ ਅਲੌਹਰਾ ਸਾਹਿਬ ਵਾਲੇ, ਬਾਬਾ ਬਚਨ ਸਿੰਘ ਕਾਰ ਸੇਵਾ ਵਾਲੇ, ਬਾਬਾ ਮਨਮੋਹਨ ਸਿੰਘ ਬਾਰਨ ਵਾਲੇ, ਬਾਬਾ ਹਰਭਜਨ ਸਿੰਘ ਸੁਰਾਜਪੁਰ ਵਾਲੇ, ਬਾਬਾ ਮੋਹਨ ਸਿੰਘ ਲੰਗਰਾਂ ਵਾਲੇ, ਡਾਇਰੈਕਟਰ ਡਾ. ਚਮਕੌਰ ਸਿੰਘ, ਭਾਈ ਜਸਵੀਰ ਸਿੰਘ ਡੇਰਾ ਮਹਿਮੇਸ਼ਾਹੀ, ਬਾਬਾ ਗੁਰਜੰਟ ਸਿੰਘ ਮੰਡਵੀ ਵਾਲੇ, ਬਾਬਾ ਕਿਸ਼ਨ ਸਿੰਘ ਥਨੇਰਾ ਕਲਾਂ, ਭਾਈ ਜਗਰੂਪ ਸਿੰਘ, ਰਣਧੀਰ ਸਿੰਘ ਢੀਂਡਸਾ, ਗੁਰਦਿਆਲ ਇੰਦਰ ਸਿੰਘ ਬਿੱਲੂ, ਗੁਰਚਰਨ ਸਿੰਘ ਘਮਰੌਦਾ, ਬੱਬਲੂ ਖੋਰਾ, ਜੱਸਾ ਖੋਖ, ਸ਼ਮਸ਼ੇਰ ਸਿੰਘ ਚੌਧਰੀਮਾਜਰਾ, ਗੁਰਮੁੱਖ ਸਿੰਘ, ਮੈਨੇਜਰ ਗੁਰਲਾਲ ਸਿੰਘ, ਸੁਪਰਵਾਈਜ਼ਰ ਹਰਮਿੰਦਰ ਸਿੰਘ, ਮੈਨੇਜਰ ਕਰਨੈਲ ਸਿੰਘ ਵਿਰਕ, ਸਾਬਕਾ ਹੈਡ ਗ੍ਰੰਥੀ ਗਿਆਨੀ ਰਾਜਿੰਦਪਾਲ ਸਿੰਘ, ਪ੍ਰਚਾਰਕ ਪਰਵਿੰਦਰ ਸਿੰਘ ਬਰਾੜਾ, ਬੇਅੰਤ ਸਿੰਘ, ਜਸਵੀਰ ਸਿੰਘ, ਅਵਤਾਰ ਸਿੰਘ ਬੱਲੋਪੁਰ ਤੋਂ ਇਲਾਵਾ ਵੱਡੀ ਗਿਣਤੀ ਵਿਚ ਇਲਾਕੇ ਦੀ ਸੰਗਤ ਆਦਿ ਹਾਜ਼ਰ ਸਨ। ਸਮਾਗਮ ਦੇ ਅੰਤ ਵਿਚ ਸ਼੍ਰੋਮਣੀ ਕਮੇਟੀ ਮੈਂਬਰ ਜਥੇਦਾਰ ਸਤਵਿੰਦਰ ਸਿੰਘ ਟੌਹੜਾ ਅਤੇ ਬੀਬੀ ਹਰਦੀਪ ਕੌਰ ਖੋਖ ਨੇ ਪੁੱਜੀਆਂ ਸਖਸ਼ੀਅਤਾਂ ਅਤੇ ਸੰਗਤਾਂ ਦਾ ਧੰਨਵਾਦ ਵੀ ਕੀਤਾ। ੯ ਸਤੰਬਰ

# ਪਿੰਡ ਦੋਰਾਹਾ ਵਿਖੇ ਸੁੰਦਰ ਦਸਤਾਰ ਤੇ ਦੁਮਾਲਾ ਮੁਕਾਬਲੇ ਕਰਵਾਏ ਗਏ: ਅਜਿਹੇ ਮੁਕਾਬਲੇ ਪਤਿਤਪੁਣੇ ਵੱਲ ਜਾ ਰਹੀ ਨੌਜਵਾਨ ਪੀੜੀ ਨੂੰ ਆਪਣੇ ਵਿਰਸੇ ਨਾਲ ਜੋੜਣ ਲਈ ਸਹਾਈ ਹੁੰਦੇ ਹਨ: ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਦੋਰਾਹਾ/ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਦਿਸ਼ਾ ਨਿਰਦੇਸ਼ਾਂ ਅਨੁਸਾਰ ਹਲਕਾ ਦੋਹਾਰਾ ਤੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰ ਜੱਥੇਦਾਰ ਹਰਪਾਲ ਸਿੰਘ ਜੱਲਾ ਦੀ ਅਗਵਾਈ ਹੇਠ ਗੁਰਦੁਆਰਾ ਪਾਤਸ਼ਾਹੀ ਛੇਵੀਂ ਦਮਦਮਾ ਸਾਹਿਬ ਦੋਰਾਹਾ ਵਿਖੇ ਸੁੰਦਰ ਦਸਤਾਰ ਤੇ ਦੁਮਾਲਾ ਮੁਕਾਬਲੇ ਕਰਵਾਏ ਗਏ। ਜਿਸ ਵਿਚ ਉਚੇਚ ਤੌਰ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਪਹੁੰਚੇ। ਇਸ ਦਸਤਾਰ ਮੁਕਾਬਲੇ

ਦੌਰਾਨ ਉਨ੍ਹਾਂ ਨੇ ਕਿਹਾ ਕਿ ਇਸ ਤਰਾਂ ਦੇ ਕਾਰਜ ਸਮੇਂ ਦੀ ਲੋੜ ਹਨ ਜਿਸ ਨਾਲ ਜਿੱਥੇ ਪਤਿਤਪੁਣੇ ਵੱਲ ਜਾ ਰਹੀ ਨੌਜਵਾਨ ਪੀੜੀ ਨੂੰ ਆਪਣੇ ਵਿਰਸੇ ਨਾਲ ਜੋੜਿਆ ਜਾ ਸਕਦਾ ਹੈ, ਉੱਥੇ ਦਸਤਾਰ ਪ੍ਰਤੀ ਜਾਗਰੂਕ ਕਰਨ ਵਿਚ ਵੀ ਸਹਾਈ ਹੁੰਦਾ ਹੈ। ਇਸ ਮੁਕਾਬਲੇ ਸੰਬੰਧੀ ਜਾਣਕਾਰੀ ਦਿੰਦੇ ਹੋਏ ਜੱਥੇਦਾਰ ਹਰਪਾਲ ਸਿੰਘ ਜੱਲਾ ਤੇ ਵਿਰਸਾ ਸੰਭਾਲ ਸਰਦਾਰੀ ਲਹਿਰ ਪੰਜਾਬ ਦੇ ਮੁੱਖ ਸੇਵਾਦਾਰ ਸ. ਮਨਦੀਪ ਸਿੰਘ ਖੁਰਦ ਨੇ ਦੱਸਿਆਂ ਕਿ ਦਸਤਾਰ ਮੁਕਾਬਲੇ ਦੌਰਾਨ ਤਕਰੀਬਨ ੨੦੦ ਬੱਚਿਆਂ ਨੇ ਦਸਤਾਰ ਤੇ ਦੁਮਾਲਾ ਮੁਕਾਬਲੇ ਭਾਗ ਲਿਆ। ਜਿਸ ਨੂੰ ਦੋ ਵਰਗਾਂ ਵਿੱਚ ਵੰਡਿਆ ਗਿਆ ਸੀ ਜੂਨੀਅਰ ਵਰਗ ਵਿੱਚ ੧੩ ਸਾਲ ਤੱਕ ਦੇ ਬੱਚੇ ਤੇ ਸੀਨੀਅਰ ਵਰਗ ਵਿੱਚ ੧੪ ਸਾਲ ਤੋਂ ੨੦ ਸਾਲ ਤੱਕ ਦੇ ਬੱਚਿਆਂ ਨੇ ਭਾਗ ਲਿਆ। ਜੈਤੂ ਬੱਚਿਆਂ ਨੂੰ ਪਹਿਲਾ ਇਨਾਮ ੫੧੦੦/-, ਦੂਜਾ ਇਨਾਮ ੪੧੦੦/-, ਤੀਸਰਾ ਇਨਾਮ ੩੧੦੦/-, ਸਿਰਪਾਓ ਤੇ ਪ੍ਰਸੰਸਾ ਪੱਤਰ ਨਾਲ ਸਨਮਾਨਿਤ ਕੀਤਾ ਗਿਆ। ਭਾਗ ਲੈਣ ਵਾਲੇ ਸਾਰੇ ਬੱਚਿਆਂ ਨੂੰ ਮੈਡਲ ਤੇ ਧਾਰਮਿਕ ਲਿਟਰੇਚਰ ਨਾਲ ਸਨਮਾਨਿਤ ਕੀਤਾ।

ਇਸ ਮੌਕੇ ਜੱਜਮੈਂਟ ਦੀ ਭੂਮਿਕਾ ਵਿਰਸਾ ਸੰਭਾਲ ਸਰਦਾਰੀ ਲਹਿਰ ਪੰਜਾਬ ਦੀ ਟੀਮ ਵੱਲੋਂ ਨਿਭਾਈ ਗਈ। ਇਸ ਮੌਕੇ ਵਿਰਸਾ ਸੰਭਾਲ ਸਰਦਾਰੀ ਲਹਿਰ ਪੰਜਾਬ ਦੇ ਮੁੱਖ ਪ੍ਰਚਾਰਕ ਪੁਸ਼ਪਿੰਦਰ ਸਿੰਘ ਰਵੀ ਅਮਰਗੜ੍ਹ, ਗੁਰਦੁਆਰਾ ਦਮਦਮਾ ਸਾਹਿਬ ਦੇ ਪ੍ਰਧਾਨ ਭਗਵੰਤ ਸਿੰਘ, ਤਰਲੋਚਨ ਸਿੰਘ, ਗੁਰਚਰਨ ਸਿੰਘ, ਮੈਨੇਜਰ ਗੁਰਦੇਵ ਸਿੰਘ ਲੋਪੋ, ਰੂਬਲ, ਨਵਤੇਜ ਸਿੰਘ ਖੱਟੜਾ, ਰਜਿੰਦਰ ਸਿੰਘ, ਜਸਪ੍ਰੀਤ ਸਿੰਘ ਬੀਜਾਂ, ਪ੍ਰੀਤਮ ਸਿੰਘ, ਗੁਰਚਰਨ ਸਿੰਘ, ਜਗਦੇਵ ਸਿੰਘ, ਰਾਮ ਸਿੰਘ, ਜੋਗਾ ਸਿੰਘ ਮੈਨੇਜਰ ਦੇਗਸਰ ਕਟਾਣਾ ਸਾਹਿਬ, ਗੁਰਦੀਪ ਸਿੰਘ ਮੈਨੇਜਰ ਗੁਰਦੁਆਰਾ ਸ੍ਰੀ ਫਤਹਿਗੜ੍ਹ ਸਾਹਿਬ, ਸੁਖਦੇਵ ਸਿੰਘ ਕਾਲਾ ਆਲਮਗੀਰ, ਅਵਤਾਰ ਸਿੰਘ ਧਮੋਟ ਜੱਥੇਦਾਰ ਤਾਰਾ ਸਿੰਘ ਘੁਡਾਣੀ, ਗੁਰਸੇਵਕ ਸਿੰਘ, ਹਰਮਿੰਦਰ ਸਿੰਘ ਏ. ਐਸ. ਆਈ., ਭਾਈ ਅਜੀਤ ਸਿੰਘ ਪ੍ਰਚਾਰਕ, ਸਤਨਾਮ ਸਿੰਘ ਪ੍ਰਚਾਰਕ, ਪਰਮਜੀਤ ਸਿੰਘ ਪ੍ਰਚਾਰਕ, ਬਲਵੰਤ ਸਿੰਘ, ਹਰਪ੍ਰੀਤ ਸਿੰਘ, ਦਸਤਾਰ ਕੋਚ ਸੁਖਚੈਨ ਸਿੰਘ ਭੈਣੀ, ਜੁਝਾਰ ਸਿੰਘ ਕਾਲਾਝਾੜ, ਦਵਿੰਦਰ ਸਿੰਘ ਕਾਲਾਂਵਾਲੀ, ਨਰਿੰਦਰ ਸਿੰਘ ਕਾਲਸਨਾਂ, ਸੁਖਦੀਪ ਸਿੰਘ ਦੁਲਮਾ ਤੋਂ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ।੯ ਸਤੰਬਰ

# ਵੱਖ-ਵੱਖ ਗੁਰਦੁਆਰਾ ਸਾਹਿਬਾਨ ਵੱਲੋਂ ਹੜ੍ਹ ਪੀੜਤਾਂ ਲਈ ਸ਼੍ਰੋਮਣੀ ਕਮੇਟੀ ਨੂੰ 12 ਲੱਖ 75 ਹਜ਼ਾਰ ਰੁਪਏ ਭੇਟ

## ਸਿੱਖ ਗੁਰਦੁਆਰਾ ਜੁਡੀਸ਼ੀਅਲ ਕਮਿਸ਼ਨ ਦੇ ਮੈਂਬਰਾਂ ਨੇ ਸ਼੍ਰੋਮਣੀ ਕਮੇਟੀ ਸਕੱਤਰ ਨੂੰ ਸੌਂਪਿਆ ਚੈੱਕ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਹੜ੍ਹ ਪ੍ਰਭਾਵਿਤ ਖੇਤਰਾਂ ਵਿਚ ਕੀਤੀਆਂ ਜਾ ਰਹੀਆ ਸੇਵਾਵਾਂ ਵਿਚ ਸਹਿਯੋਗ ਪਾਉਂਦਿਆਂ ਵੱਖ-ਵੱਖ ਲੋਕਲ ਗੁਰਦੁਆਰਾ ਕਮੇਟੀਆਂ ਵੱਲੋਂ ੧੨ ਲੱਖ ੭੫ ਹਜ਼ਾਰ ਰੁਪਏ ਦੀ ਰਾਸ਼ੀ ਭੇਟ ਕੀਤੀ ਗਈ। ਗੁਰਦੁਆਰਾ ਸਾਹਿਬਾਨ ਵੱਲੋਂ ਇਸ ਰਾਸ਼ੀ ਦੇ ਚੈੱਕ ਸਿੱਖ ਗੁਰਦੁਆਰਾ ਜੁਡੀਸ਼ੀਅਲ ਕਮਿਸ਼ਨ ਦੇ ਜੱਜ ਸ. ਦਲਬੀਰ ਸਿੰਘ ਮਾਹਲ ਅਤੇ ਸ. ਗੁਰਦੇਵ ਸਿੰਘ ਸੋਹਲ ਰਾਹੀਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੂੰ ਸੌਂਪੇ ਗਏ।

ਇਸ ਸਬੰਧੀ ਗਲ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਹੜ੍ਹਾਂ ਦੀ ਮਾਰ ਹੇਠ ਆਉਣ ਕਰਕੇ ਪੰਜਾਬ ਦੇ ਵੱਡੇ ਹਿੱਸੇ ਅੰਦਰ ਲੋਕਾਂ ਦਾ ਭਾਰੀ ਨੁਕਸਾਨ ਹੋਇਆ ਹੈ। ਇਸ ਕੁਦਰਤੀ ਆਫ਼ਤ ਸਮੇਂ ਸ਼੍ਰੋਮਣੀ ਕਮੇਟੀ ਲੋਕਾਂ ਦੇ ਨਾਲ ਖੜ੍ਹੀ ਹੈ ਅਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ

ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ਾਂ 'ਤੇ ਲੋੜਵੰਦਾਂ ਦੀ ਮਦਦ ਲਈ ਲੰਗਰ ਤੇ ਹੋਰ ਵਸਤੂਆਂ ਨਾਲ ਪਸ਼ੂਆਂ ਦੇ ਚਾਰੇ ਦੇ ਵੀ ਪ੍ਰਬੰਧ ਕੀਤੇ ਹਨ। ਇਨ੍ਹਾਂ ਕਾਰਜਾਂ ਲਈ ਸੰਗਤਾਂ ਨੇ ਵੀ ਸ਼੍ਰੋਮਣੀ ਕਮੇਟੀ ਦਾ ਵੱਡਾ ਸਹਿਯੋਗ ਕੀਤਾ ਹੈ। ਉਨ੍ਹਾਂ ਕਿਹਾ ਕਿ ਸੈਕਸ਼ਨ ੮੭ ਦੇ ਵੱਖ-ਵੱਖ ਗੁਰਦੁਆਰਾ ਸਾਹਿਬਾਨ ਵੱਲੋਂ ਕੁਦਰਤੀ ਆਫ਼ਤਾਂ ਵਿਚ ਸਹਾਇਤਾ ਲਈ ੧੨ ਲੱਖ ੭੫ ਹਜ਼ਾਰ ਰੁਪਏ ਭੇਜੇ ਗਏ ਹਨ। ਇਸ ਵਿਚ ਗੁਰਦੁਆਰਾ ਸਾਹਿਬ ਪਾਤਸ਼ਾਹੀ ਨੌਵੀਂ ਫਰਵਾਹੀ, ਬਰਨਾਲਾ ਵੱਲੋਂ ੧ ਲੱਖ ੫੦ ਹਜ਼ਾਰ ਰੁਪਏ, ਲੋਕਲ ਗੁਰਦੁਆਰਾ ਪ੍ਰਬੰਧਕ ਕਮੇਟੀ ਗਊਘਾਟ ਲੁਧਿਆਣਾ ੭੫ ਹਜ਼ਾਰ ਰੁਪਏ, ਗੁਰਦੁਆਰਾ ਸ੍ਰੀ ਗੁਰੂ ਗ੍ਰੰਥ ਸਾਹਿਬ ਦੁੱਗਰੀ ਲੁਧਿਆਣਾ ੧ ਲੱਖ ਰੁਪਏ, ਗੁਰਦੁਆਰਾ ਪਾਤਸ਼ਾਹੀ ਦਸਵੀਂ ਗੁਰੂ ਕੀ ਢਾਬ ਮੱਤਾ ਫਰੀਦਕੋਟ ੧ ਲੱਖ ਰੁਪਏ, ਗੁਰਦੁਆਰਾ ਪਾਤਸ਼ਾਹੀ ਦਸਵੀਂ ਗੁਰੂਸਰ ਸਾਹਿਬ ਬਠਿੰਡਾ ੧ ਲੱਖ ੫੦ ਹਜ਼ਾਰ ਰੁਪਏ, ਗੁਰਦੁਆਰਾ ਨਾਨਕਸਰ ਤਖ਼ਤੂਪੁਰਾ ਮੋਗਾ ੨ ਲੱਖ ਰੁਪਏ, ਗੁਰਦੁਆਰਾ ਸ੍ਰੀ ਅਕੋਈ ਸਾਹਿਬ ਸੰਗਰੂਰ ੧ ਲੱਖ ਰੁਪਏ, ਗੁਰਦੁਆਰਾ ਸਾਹਿਬ ਸ਼ਹੀਦ ਭਾਈ ਤਾਰੂ ਸਿੰਘ ਪਹੂਲਾ ਤਰਨ ਤਾਰਨ ੧ ਲੱਖ ਰੁਪਏ, ਗੁਰਦੁਆਰਾ ਸਾਹਿਬ ਪਾਤਸ਼ਾਹੀ ਨੌਵੀਂ ਢਿਲਵਾਂ ਬਰਨਾਲਾ ੧ ਲੱਖ ਰੁਪਏ, ਗੁਰਦੁਆਰਾ ਸਾਹਿਬ ਨਾਨਕਸਰ ਚੀਮਾ ਸੰਗਰੂਰ ੧ ਲੱਖ ਰੁਪਏ ਅਤੇ ਗੁਰਦੁਆਰਾ ਸ੍ਰੀ ਅਕਾਲ ਪੁਰਖ ਸਾਹਿਬ ਪਾਤਸ਼ਾਹੀ ਛੇਵੀਂ ਮੰਡੀ ਕਲਾਂ ਬਠਿੰਡਾ ਵੱਲੋਂ ੧ ਲੱਖ ਰੁਪਏ ਭੇਜੇ ਗਏ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਆਪਣਾ ਫਰਜ਼ ਸਮਝਦਿਆਂ ਹਮੇਸ਼ਾਂ ਹੀ ਮਨੁੱਖਤਾ ਦੀ ਸੇਵਾ ਲਈ ਤਤਪਰ ਰਹੀ ਹੈ ਅਤੇ ਅੱਗੋਂ ਵੀ ਲੋੜਵੰਦਾਂ ਲਈ ਕਾਰਜਸ਼ੀਲ ਰਹੇਗੀ।

ਸ਼੍ਰੋਮਣੀ ਕਮੇਟੀ ਸਕੱਤਰ ਨੇ ਸਿੱਖ ਗੁਰਦੁਆਰਾ ਜੁਡੀਸ਼ੀਅਲ ਕਮਿਸ਼ਨ ਦੇ ਮੈਂਬਰ ਜੱਜ ਸਾਹਿਬਾਨ ਦਾ ਇਸ ਸਹਿਯੋਗ ਲਈ ਧੰਨਵਾਦ ਕਰਦਿਆਂ ਕਿਹਾ ਕਿ ਮਾਨਵ ਭਲਾਈ ਦੇ ਕਾਰਜ ਸਮੁੱਚੀ ਸੰਗਤ ਦੇ ਸਹਿਯੋਗ ਨਾਲ ਹੀ ਸੰਭਵ ਹਨ।੧੧ ਸਤੰਬਰ

## ਸਾਰਾਗੜ੍ਹੀ ਜੰਗ ਦੇ ਸ਼ਹੀਦਾਂ ਦੀ ਯਾਦ 'ਚ ਗੁਰਦੁਆਰਾ ਸਾਰਾਗੜ੍ਹੀ ਸਾਹਿਬ ਵਿਖੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸਾਰਾਗੜ੍ਹੀ ਜੰਗ ਦੀ ੧੨੬ਵੀਂ ਵਰ੍ਹੇਗੰਢ ਮੌਕੇ ਇਥੇ ਸਥਿਤ ਗੁਰਦੁਆਰਾ ਸਾਰਾਗੜ੍ਹੀ ਸਾਹਿਬ ਵਿਖੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਗੁਰਮਤਿ ਸਮਾਗਮ ਕੀਤਾ ਗਿਆ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਹਰਵਿੰਦਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ ਨੇ ਕਥਾ ਵਿਚਾਰਾਂ ਕੀਤੀਆਂ। ਗਿਆਨੀ ਬਲਜੀਤ ਸਿੰਘ ਨੇ ਸਾਰਾਗੜ੍ਹੀ ਜੰਗ ਦੇ ਸ਼ਹੀਦ ਸਿੱਖ ਫ਼ੌਜੀਆਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਦਿਆਂ ਕਿਹਾ ਕਿ ਸਾਰਾਗੜ੍ਹੀ ਜੰਗ ਦੇ ਸ਼ਹੀਦ ਸਿੱਖ ਫ਼ੌਜੀ ਦ੍ਰਿੜ੍ਹਤਾ ਤੇ ਸਮਰਪਣ ਦੀ ਸਿਖਰਲੀ ਮਿਸਾਲ ਸਨ। ਇਨ੍ਹਾਂ ਸੂਰਮਿਆਂ ਦੀ ਲਾਸਾਨੀ ਕੁਰਬਾਨੀ ਨੂੰ ਵਿਸ਼ਵ ਭਰ ਵਿਚ ਯਾਦ ਕੀਤਾ ਜਾਂਦਾ ਹੈ। ਇਸ ਮੌਕੇ ਸਾਰਾਗੜ੍ਹੀ ਜੰਗ ਦੇ ਸ਼ਹੀਦਾਂ ਦੇ ਪਰਿਵਾਰਕ ਮੈਂਬਰਾਂ ਨੂੰ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ ਗਿਆ।

ਸਮਾਗਮ ਸਮੇਂ ਸਾਰਾਗੜ੍ਹੀ ਦੇ ਸ਼ਹੀਦਾਂ ਦੇ ਪਰਿਵਾਰਾਂ ਵਿੱਚੋਂ ਸ. ਰਣਜੀਤ ਸਿੰਘ, ਬਾਬਾ ਗੁਰਮੁੱਖ ਸਿੰਘ, ਸ. ਮਹਿੰਦਰ ਸਿੰਘ, ਬੀਬੀ ਸੰਤੋਸ਼ ਕੌਰ, ਬੀਬੀ ਅਵਨੀਤ ਕੌਰ, ਬੀਬੀ ਸਿਮਰਜੀਤ ਕੌਰ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ, ਮੀਤ ਮੈਨੇਜਰ ਸ. ਲਾਲ ਸਿੰਘ, ਗੁਰਦੁਆਰਾ ਸਾਰਾਗੜ੍ਹੀ ਸਾਹਿਬ ਦੇ ਗ੍ਰੰਥੀ ਭਾਈ ਕੁਲਵਿੰਦਰ ਸਿੰਘ ਆਦਿ ਹਾਜ਼ਰ ਸਨ।੧੨ ਸਤੰਬਰ

# ਜੈਤੋ ਦੇ ਮੋਰਚੇ ਦੀ 100 ਸਾਲਾ ਸ਼ਤਾਬਦੀ ਦੇ ਸਮਾਗਮਾਂ ਦੀ ਪੰਥਕ ਰਵਾਇਤਾਂ ਅਨੁਸਾਰ ਕੀਤੀ ਸ਼ੁਰੂਆਤ

## ਗੁਰਬਾਣੀ ਤੇ ਸਿੱਖ ਇਤਿਹਾਸ ਦੀ ਅਗਵਾਈ ਹੀ ਕੌਮੀ ਚੁਣੌਤੀਆਂ ਦਾ ਹੱਲ- ਗਿਆਨੀ ਰਘਬੀਰ ਸਿੰਘ

## ਸ਼੍ਰੋਮਣੀ ਕਮੇਟੀ ਸ਼ਹੀਦਾਂ ਦੇ ਨਗਰਾਂ 'ਚ ਸਮਾਗਮ ਕਰਕੇ ਉਨ੍ਹਾਂ ਦੇ ਪਰਿਵਾਰਕ ਮੈਂਬਰਾਂ ਨੂੰ ਕਰੇਗੀ ਸਨਮਾਨਿਤ- ਐਡਵੋਕੇਟ ਧਾਮੀ

## ਗਿਆਨੀ ਹਰਪ੍ਰੀਤ ਸਿੰਘ, ਡਾ. ਦਲਜੀਤ ਸਿੰਘ ਚੀਮਾ ਤੇ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਵੀ ਕੀਤਾ ਸੰਬੋਧਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ 'ਜੈਤੋ ਦੇ ਮੋਰਚੇ' ਦੀ ੧੦੦ ਸਾਲਾ ਸ਼ਤਾਬਦੀ ਦੇ ਸਮਾਗਮਾਂ ਦੀ ਆਰੰਭਤਾ ਗੁਰਦੁਆਰਾ ਸ੍ਰੀ ਗੰਗਸਰ ਸਾਹਿਬ ਜੈਤੋ ਵਿਖੇ ਇਕ ਵਿਸ਼ਾਲ ਗੁਰਮਤਿ ਸਮਾਗਮ ਆਯੋਜਤ ਕਰਕੇ ਕੀਤੀ ਗਈ। ਮੁੱਖ ਸ਼ਤਾਬਦੀ ਸਮਾਗਮ ੨੧ ਫ਼ਰਵਰੀ ੨੦੨੪ ਨੂੰ ਕੀਤਾ ਜਵੇਗਾ, ਜਦਕਿ ਇਸ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਵੱਲੋਂ ਵੱਖ-ਵੱਖ ਸਮਾਗਮ ਅਤੇ ਸੈਮੀਨਾਰ ਕੀਤੇ ਜਾਣਗੇ। ਅੱਜ ਆਰੰਭਤਾ ਸਮਾਗਮ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਵੱਡੀ ਗਿਣਤੀ ਵਿਚ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਹਾਜ਼ਰੀ ਭਰੀ ਅਤੇ ਸੰਗਤਾਂ ਨਾਲ ਵਿਚਾਰ ਸਾਂਝੇ ਕੀਤੇ।

ਸਮਾਗਮ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਜਿਥੇ ਸਿੱਖ ਕੌਮ ਦੇ ਸ਼ਾਨਾਮੱਤੇ ਇਤਿਹਾਸ ਤੋਂ ਪ੍ਰੇਰਣਾ ਲੈਣ ਦੀ ਅਪੀਲ ਕੀਤੀ, ਉਥੇ ਹੀ ਪੰਥ ਵਿਰੋਧੀ ਸ਼ਕਤੀਆਂ ਤੋਂ ਸੁਚੇਤ ਰਹਿਣ ਲਈ ਵੀ ਆਖਿਆ। ਉਨ੍ਹਾਂ ਕਿਹਾ ਕਿ ਗੁਰਬਾਣੀ ਦੇ ਨਾਲ-ਨਾਲ ਸਿੱਖ ਇਤਿਹਾਸ ਦੀ ਅਗਵਾਈ ਹੀ ਕੌਮ ਨੂੰ ਸਹੀ ਦਿਸ਼ਾ ਵਿਚ ਲਿਜਾ ਸਕਦੀ ਹੈ ਅਤੇ ਇਹੀ ਰਸਤਾ ਕੌਮੀ ਚੁਣੌਤੀਆਂ ਦੇ ਹੱਲ ਵੱਲ ਜਾਂਦਾ ਹੈ। ਉਨ੍ਹਾਂ ਕਿਹਾ ਕਿ ਆਪਣੇ ਇਤਿਹਾਸ ਅਤੇ ਵਿਰਾਸਤ ਨਾਲ ਜੁੜੇ ਰਹਿਣ ਨਾਲ ਸਿੱਖ ਵਿਰੋਧੀ ਸ਼ਕਤੀਆਂ ਕੌਮ ਦਾ ਕੁਝ ਨਹੀਂ ਵਿਗਾੜ ਸਕਦੀਆਂ। ਗਿਆਨੀ ਰਘਬੀਰ ਸਿੰਘ ਨੇ ਇਕ ਸਦੀ ਪਹਿਲਾਂ ਦੇ ਮੋਰਚਿਆਂ ਦੌਰਾਨ ਅਕਾਲੀ ਯੋਧਿਆਂ ਵੱਲੋਂ ਦਿੱਤੀਆਂ ਕੁਰਬਾਨੀਆਂ ਨੂੰ ਕੌਮ ਲਈ ਭਵਿੱਖੀ ਤਰਜੀਹਾਂ ਵਾਸਤੇ ਮਾਰਗ ਦਰਸ਼ਨ ਦੱਸਦਿਆਂ ਆਪਣੀਆਂ ਪੰਥਕ ਸੰਸਥਾਵਾਂ ਵਿਰੁੱਧ ਹੋ ਰਹੇ ਕੂੜ ਪ੍ਰਚਾਰ ਦਾ ਮੂੰਹਤੋੜ ਜਵਾਬ ਦੇਣ ਲਈ ਕਿਹਾ। ਉਨ੍ਹਾਂ ਕਿਹਾ ਕਿ ਜੇਕਰ ਸਿੱਖ ਪੰਥ ਦੀਆਂ ਸੰਸਥਾਵਾਂ ਮਜ਼ਬੂਤ ਹੋਣਗੀਆਂ ਤਾਂ ਕੌਮ ਮਜ਼ਬੂਤ ਰਹੇਗੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਪਣੇ ਸੰਬੋਧਨ ਦੌਰਾਨ ਆਖਿਆ ਕਿ ਅਕਾਲੀ ਯੋਧਿਆਂ ਦਾ ਇਤਿਹਾਸ ਲਹੂਭਿੱਜਾ ਰਿਹਾ ਹੈ, ਜਿਸ ਦੀ ਉਦਾਹਰਣ ਜੈਤੋ ਦਾ ਮੋਰਚਾ ਹੈ। ਉਨ੍ਹਾਂ ਕਿਹਾ ਕਿ ਇਸ ਮੋਰਚੇ ਦੇ ਸ਼ਹੀਦ ਸਿੱਖ ਕੌਮ ਦਾ ਸਰਮਾਇਆ ਹਨ। ਐਡਵੋਕੇਟ ਧਾਮੀ ਨੇ ਐਲਾਨ ਕੀਤਾ ਕਿ ਜੈਤੋ ਦੇ ਮੋਰਚੇ ਦੌਰਾਨ ਜਥੇ ਲੈ ਕੇ ਪੁੱਜਣ ਵਾਲੇ ਸਿੱਖਾਂ ਅਤੇ ਸ਼ਹੀਦਾਂ ਦੇ ਪਿੰਡਾਂ ਨਗਰਾਂ ਵਿਚ ਸ਼ਤਾਬਦੀ ਨੂੰ ਸਮਰਪਿਤ ਸਮਾਗਮ ਕੀਤੇ ਜਾਣਗੇ ਅਤੇ ਸ਼ਹੀਦਾਂ ਦੇ ਪਰਿਵਾਰਕ ਮੈਂਬਰਾਂ ਨੂੰ ਸਨਮਾਨਿਤ ਵੀ ਕੀਤਾ ਜਾਵੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਫ਼ਰਵਰੀ ੨੦੨੪ ਵਿਚ

ਜੈਤੋ ਮੋਰਚੇ ਦੀ ਸ਼ਤਾਬਦੀ ਖ਼ਾਲਸਾ ਪੰਥ ਵੱਲੋਂ ਵੱਡੇ ਪੱਧਰ 'ਤੇ ਮਨਾਈ ਜਾਵੇਗੀ।

ਇਸੇ ਦੌਰਾਨ ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਸਿੱਖ ਕੌਮ ਦਾ ਇਤਿਹਾਸ ਰਿਹਾ ਹੈ ਕਿ ਇਸ ਨੇ ਸ਼ਕਤੀਸ਼ਾਲੀ ਮੁਗਲ ਅਤੇ ਬਰਤਾਨਵੀ ਹਕੂਮਤਾਂ ਨੂੰ ਚੁਣੌਤੀ ਦਿੱਤੀ, ਜਿਸ ਦੀ ਰੌਸ਼ਨੀ ਵਿਚ ਅੱਜ ਵੀ ਪੰਥਕ ਸੰਸਥਾਵਾਂ ਨੂੰ ਕਮਜ਼ੋਰ ਕਰਨ ਵਾਲੀਆਂ ਚਾਲਾਂ ਵਿਰੁੱਧ ਕੌਮ ਨੂੰ ਲਾਮਬੰਦ ਹੋਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖਾਂ ਦੀ ਆਗੂ ਸੰਸਥਾ ਹੈ, ਜਿਸ ਖਿਲਾਫ਼ ਹੁੰਦੇ ਪ੍ਰਚਾਰ ਨੂੰ ਰੋਕਣ ਲਈ ਸੰਜੀਦਾ ਯਤਨ ਕੀਤੇ ਜਾਣ। ਗਿਆਨੀ ਹਰਪ੍ਰੀਤ ਸਿੰਘ ਨੇ ਪੰਜਾਬ ਅੰਦਰ ਨਸ਼ਿਆਂ ਦੀ ਸਮੱਸਿਆ ਦੇ ਖਾਤਮੇ ਵਾਸਤੇ ਯਤਨ ਕਰਨ ਲਈ ਵੀ ਪ੍ਰੇਰਿਆ।

ਸਮਾਗਮ ਸਮੇਂ ਸ਼੍ਰੋਮਣੀ ਅਕਾਲੀ ਦਲ ਦੇ ਸੀਨੀਅਰ ਆਗੂ ਡਾ. ਦਲਜੀਤ ਸਿੰਘ ਚੀਮਾ ਅਤੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਵੀ ਆਪਣੇ ਸੰਬੋਧਨ ਦੌਰਾਨ ਜੈਤੋ ਦੇ ਮੋਰਚੇ ਦੇ ਸ਼ਹੀਦਾਂ ਨੂੰ ਯਾਦ ਕੀਤਾ ਅਤੇ ਸਿੱਖ ਨੌਜੁਆਨੀ ਨੂੰ ਆਪਣੇ ਇਸ ਸ਼ਾਨਾਮੱਤੇ ਇਤਿਹਾਸ ਤੋਂ ਸੇਧ ਲੈਣ ਲਈ ਕਿਹਾ।

ਇਸ ਤੋਂ ਪਹਿਲਾਂ ਗੁਰਦੁਆਰਾ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਸਰਵਣ ਕਰਵਾਇਆ। ਪੰਥ ਪ੍ਰਸਿੱਧ ਕਥਾਵਾਚਕ ਭਾਈ ਬੰਤਾ ਸਿੰਘ ਮੁੰਡਾ ਪਿੰਡ ਨੇ ਜੈਤੋ ਦੇ ਮੋਰਚੇ ਦੇ ਇਤਿਹਾਸ ਨਾਲ ਸੰਗਤ ਨੂੰ ਜੋੜਿਆ, ਜਦਕਿ ਢਾਡੀ ਜਥਿਆਂ ਨੇ ਸਿੱਖ ਯੋਧਿਆਂ ਦੀਆਂ ਜੋਸ਼ੀਲੀਆਂ ਵਾਰਾਂ ਪੇਸ਼ ਕੀਤੀਆਂ। ਸਮਾਗਮ ਦੌਰਾਨ ਅਕਾਲੀ ਮੋਰਚਿਆਂ ਦੇ ਇਤਿਹਾਸ ਨੂੰ ਰੂਪਮਾਨ ਕਰਦੀ ਚਿੱਤਰਪ੍ਰਦਰਸ਼ਨੀ ਵੀ ਖਿੱਚ ਦਾ ਕੇਂਦਰ ਰਹੀ। ਇਸ ਮੌਕੇ ਜੈਤੋ ਦੇ ਮੋਰਚੇ ਸਬੰਧੀ ਵਿਸ਼ੇਸ਼ ਤੌਰ 'ਤੇ ਤਿਆਰ ਕੀਤੀਆਂ ਪੁਸਤਕਾਂ ਵੀ ਜਾਰੀ ਕੀਤੀਆਂ ਗਈਆਂ। ਇਸੇ ਦੌਰਾਨ ਅੰਮ੍ਰਿਤ ਸੰਚਾਰ ਸਮਾਗਮ ਵੀ ਕੀਤਾ ਗਿਆ ਅਤੇ ਬੀਤੀ ਰਾਤ ਕੀਰਤਨ ਦਰਬਾਰ ਵੀ ਸਜਾਇਆ ਗਿਆ।

ਸਮਾਗਮ ਮੌਕੇ ਸੀਨੀਅਰ ਅਕਾਲੀ ਆਗੂ ਡਾ. ਦਲਜੀਤ ਸਿੰਘ ਚੀਮਾ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਗੁਰਪ੍ਰੀਤ ਸਿੰਘ ਝੱਬਰ, ਸ. ਗੁਰਮੇਲ ਸਿੰਘ ਸੰਗਤਪੁਰਾ, ਸ. ਹਰਵਿੰਦਰ ਸਿੰਘ ਖਾਲਸਾ, ਸ. ਅਵਤਾਰ ਸਿੰਘ ਬਰਾੜ, ਹਲਕਾ ਇੰਚਾਰਜ ਸ. ਸੂਬਾ ਸਿੰਘ ਬਾਦਲ, ਸ. ਬੇਅੰਤ ਸਿੰਘ, ਬੀਬੀ ਅਮਰਜੀਤ ਕੌਰ ਪੰਜਗਰਾਈਂ, ਬਾਬਾ ਬਲਦੇਵ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਇੰਚਾਰਜ ਸ. ਕਰਤਾਰ ਸਿੰਘ, ਗੁਰਦੁਆਰਾ ਸ੍ਰੀ ਗੰਗਸਰ ਸਾਹਿਬ ਦੇ ਮੈਨੇਜਰ ਸ. ਸੁਖਰਾਜ ਸਿੰਘ, ਇੰਚਾਰਜ ਸ. ਜਗਪਾਲ ਸਿੰਘ, ਪ੍ਰਿੰਸੀਪਲ ਰਵਿੰਦਰ ਸਿੰਘ, ਢਾਡੀ ਭਾਈ ਗੁਰਭੇਜ ਸਿੰਘ ਚਵਿੰਡਾ, ਕਵੀਸ਼ਰ ਭਾਈ ਜੋਗਾ ਸਿੰਘ ਭਾਗੋਵਾਲੀਆ, ਬਾਬਾ ਰਿਖੀ ਰਾਮ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ।

**ਐਡਵੋਕੇਟ ਧਾਮੀ ਨੇ 'ਵਨ ਨੇਸ਼ਨ ਵਨ ਐਜੂਕੇਸ਼ਨ' ਦੀ ਕੀਤੀ ਕਰੜੀ ਆਲੋਚਨਾ**

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗੁਰਦੁਆਰਾ ਗੰਗਸਰ ਸਾਹਿਬ ਜੈਤੋ ਵਿਖੇ ਸ਼ਤਾਬਦੀ ਸਮਾਗਮ ਦੌਰਾਨ ਦਿੱਲੀ ਦੇ ਮੁੱਖ ਮੰਤਰੀ ਸ੍ਰੀ ਅਰਵਿੰਦਰ ਕੇਜਰੀਵਾਲ ਦੇ 'ਵਨ ਨੇਸ਼ਨ ਵਨ ਐਜੂਕੇਸ਼ਨ' ਵਾਲੇ ਬਿਆਨ ਦੀ ਕਰੜੀ ਆਲੋਚਨਾ ਕੀਤੀ। ਉਨ੍ਹਾਂ ਕਿਹਾ ਕਿ ਬੀਤੇ ਕੱਲ੍ਹ ਪੰਜਾਬ ਅੰਦਰ ਕੇਜਰੀਵਾਲ ਵੱਲੋਂ ਇਹ ਬਿਆਨ ਉਸ ਦੀ ਪੰਜਾਬ ਅਤੇ ਖਾਸਕਰ ਸਿੱਖੀ ਵਿਰੋਧੀ ਮਨਸ਼ਾ ਨੂੰ ਪ੍ਰਗਟਾਉਣ ਵਾਲਾ ਹੈ। ਐਡਵੋਕੇਟ ਧਾਮੀ ਨੇ ਸਾਫ਼ ਤੌਰ 'ਤੇ ਕਿਹਾ ਕਿ ਸਿੱਖਾਂ ਦਾ ਆਪਣਾ ਖਾਸਾ ਹੈ ਅਤੇ ਪੰਜਾਬ

ਦੀ ਧਰਤੀ 'ਤੇ ਗੁਰੂ ਸਾਹਿਬਾਨ ਵੱਲੋਂ ਸਿਰਜੇ ਗਏ ਇਤਿਹਾਸ ਅਤੇ ਸੱਭਿਆਚਾਰ ਨੂੰ ਰਲਗਡ ਕਰਨ ਵਾਲੀ ਕੋਈ ਵੀ ਚਾਲ ਬਰਦਾਸ਼ਤ ਨਹੀਂ ਕੀਤੀ ਜਾ ਸਕਦੀ। ਉਨ੍ਹਾਂ ਕਿਹਾ ਕਿ ਕੇਜਰੀਵਾਲ ਵੱਲੋਂ 'ਇਕ ਰਾਸ਼ਟਰ ਇਕ ਸਿੱਖਿਆ' ਦੀ ਨੀਤੀ ਦਾ ਪ੍ਰਗਟਾਵਾ ਸੂਬਿਆਂ ਦੀ ਮੌਲਿਕ ਵੰਨਸਵੰਨਤਾ ਅਤੇ ਇਤਿਹਾਸ ਨੂੰ ਸੱਟ ਮਾਰਨ ਵਾਲੀ ਚਾਲ ਹੈ। ਉਨ੍ਹਾਂ ਕਿਹਾ ਕਿ ਪਹਿਲਾਂ ਹੀ ਦੇਸ਼ ਅੰਦਰ ਘਟਗਿਣਤੀਆਂ ਨੂੰ ਦਬਾਉਣ ਅਤੇ ਉਨ੍ਹਾਂ ਦੇ ਸੱਭਿਆਚਾਰ ਅਤੇ ਇਤਿਹਾਸ ਨੂੰ ਖੰਡਤ ਕਰਨ ਦੀਆਂ ਕਈ ਹਰਕਤਾਂ ਹੋ ਰਹੀਆਂ ਹਨ, ਜਦਕਿ ਕੇਜਰੀਵਾਲ ਵੱਲੋਂ ਇਸੇ ਦਿਸ਼ਾ ਵਿਚ ਪ੍ਰਗਟਾਵਾ ਕਰਕੇ ਇਹ ਸਿੱਧ ਕਰ ਦਿੱਤਾ ਹੈ ਕਿ ਉਹ ਕਦੇ ਵੀ ਪੰਜਾਬ ਹਿੱਤਕਾਰੀ ਨਹੀਂ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪੰਜਾਬੀਆਂ ਅਤੇ ਖਾਸਕਰ ਸਿੱਖਾਂ ਨੂੰ ਇਸ ਹਰਕਤ ਦਾ ਗੰਭੀਰ ਨੋਟਿਸ ਲੈਣਾ ਚਾਹੀਦਾ ਹੈ, ਤਾਂ ਜੋ ਖਿੱਤੇ ਦੀ ਆਪਣੀ ਪਛਾਣ ਖੋਰਾ ਲੱਗਣ ਤੋਂ ਬਚੀ ਰਹੇ।੧੪ ਸਤੰਬਰ

# ਭੱਟ ਸਾਹਿਬਾਨ ਦੇ ਗੁਰੂ ਸਾਹਿਬ ਨਾਲ ਮਿਲਾਪ ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਭੱਟ ਸਾਹਿਬਾਨ ਦੇ ਗੁਰੂ ਸਾਹਿਬ ਨਾਲ ਮਿਲਾਪ ਦਿਹਾੜੇ ਨੂੰ ਸਮਰਪਿਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ, ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ ੯੬ਵੇਂ ਕਰੋੜੀ ਨੇ ਉਚੇਚੇ ਤੌਰ 'ਤੇ ਸ਼ਮੂਲੀਅਤ ਕੀਤੀ।

ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸੁਖਪ੍ਰੀਤ ਸਿੰਘ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਭਾਈ ਬਲਜੀਤ ਸਿੰਘ ਨੇ ਅਰਦਾਸ ਕੀਤੀ। ਸੰਗਤ ਨਾਲ ਵਿਚਾਰ ਸਾਂਝੇ ਕਰਦਿਆਂ ਪ੍ਰਚਾਰਕ ਭਾਈ ਸਤਵੰਤ ਸਿੰਘ ਨੇ ਕਿਹਾ ਕਿ ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਭੱਟ ਸਾਹਿਬਾਨ ਵੱਲੋਂ ਉਚਾਰੀ ਪਾਵਨ ਬਾਣੀ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਅੰਦਰ ਦਰਜ ਕਰਕੇ ਉਨ੍ਹਾਂ ਨੂੰ ਵੱਡਾ ਮਾਣ ਦਿੱਤਾ। ਉਨ੍ਹਾਂ ਕਿਹਾ ਕਿ ਭੱਟ ਸਾਹਿਬਾਨ ਦੁਆਰਾ ਉਚਾਰਨ ਕੀਤੇ ਸਵੱਈਏ ਮਨੁੱਖ ਨੂੰ ਆਪਣੇ ਗੁਰੂ ਪ੍ਰਤੀ ਪ੍ਰੇਮ ਅਤੇ ਸਮਰਪਣ ਭਾਵ ਦ੍ਰਿੜ੍ਹ ਕਰਵਾਉਂਦੇ ਹਨ। ਉਨ੍ਹਾਂ ਸੰਗਤ ਨੂੰ ਬਾਣੀ ਤੇ ਬਾਣੇ ਨਾਲ ਜੁੜਨ ਦੀ ਪ੍ਰੇਰਣਾ ਕਰਦਿਆਂ ਬੱਚਿਆਂ ਨੂੰ ਗੁਰਸਿੱਖੀ ਜੀਵਨ ਲਈ ਪ੍ਰੇਰਿਤ ਕਰਨ ਦੀ ਅਪੀਲ ਕੀਤੀ। ਇਸੇ ਦੌਰਾਨ ਪ੍ਰਚਾਰਕ ਹਰਪ੍ਰੀਤ ਸਿੰਘ ਵਡਾਲਾ, ਢਾਡੀ ਭਾਈ ਗੁਰਭੇਜ ਸਿੰਘ ਚਵਿੰਡਾ ਅਤੇ ਭਾਈ ਦਲਜੀਤ ਸਿੰਘ ਵਿਛੋਆ ਦੇ ਜਥਿਆਂ ਵੱਲੋਂ ਸੰਗਤ ਨੂੰ ਗੁਰ-ਇਤਿਹਾਸ ਨਾਲ ਜੋੜਿਆ ਗਿਆ।

ਸਮਾਗਮ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਰਾਜਿੰਦਰ ਸਿੰਘ ਰੂਬੀ, ਬਾਬਾ ਸੁਰਿੰਦਰ ਸਿੰਘ ਮਿੱਠਾ ਟਿਵਾਣਾ, ਵਧੀਕ ਮੈਨੇਜਰ ਸ. ਇਕਬਾਲ ਸਿੰਘ, ਸ. ਬਿਕਰਮਜੀਤ ਸਿੰਘ ਝੰਗੀ, ਭੱਟ ਭਾਈਚਾਰੇ ਵੱਲੋਂ ਸ. ਅਮਰੀਕ ਸਿੰਘ ਰਠੌਰ, ਸ. ਗੁਰਮੀਤ ਸਿੰਘ ਗੜ੍ਹਾ, ਸ. ਕਰਮਜੀਤ ਸਿੰਘ ਨਿਮਾਣਾ, ਸ. ਜਰਨੈਲ ਸਿੰਘ ਬੈਂਸ, ਸ. ਅਮਰੀਕ ਸਿੰਘ ਭਾਟ, ਸ. ਬਲਜੀਤ ਸਿੰਘ ਚੌਹਾਨ, ਸ. ਅਜੀਤ ਸਿੰਘ, ਸ. ਪ੍ਰੀਤਮ ਸਿੰਘ, ਸ. ਸੁਖਦੇਵ ਸਿੰਘ, ਸ. ਗੁਰਨਾਮ ਸਿੰਘ, ਸ. ਬਲਕਾਰ ਸਿੰਘ, ਸ. ਸੁਖਬੀਰ ਸਿੰਘ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਮੌਜੂਦ ਸਨ।੧੫ ਸਤੰਬਰ

# ਵੱਖ-ਵੱਖ ਗੁਰਦੁਆਰਾ ਸਾਹਿਬਾਨ ਵੱਲੋਂ ਕੁਦਰਤੀ ਆਫ਼ਤਾਂ ਫੰਡ ਲਈ ਸ਼੍ਰੋਮਣੀ ਕਮੇਟੀ ਨੂੰ 6,50,000 ਰੁਪਏ ਦੇ ਚੈੱਕ ਸੌਂਪੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਹੜ੍ਹ ਪ੍ਰਭਾਵਿਤ ਖੇਟਰਾਂ ਵਿਚ ਕੀਤੀਆਂ ਜਾ ਰਹੀਆਂ ਸੇਵਾਵਾਂ ਵਿਚ ਸੰਗਤ ਅਤੇ ਵੱਖ-ਵੱਖ ਸੰਸਥਾਵਾਂ ਵੱਲੋਂ ਸਹਿਯੋਗ ਪਾਉਣ ਦਾ ਸਿਲਸਿਲਾ ਲਗਾਤਾਰ ਜਾਰੀ ਹੈ। ਸਿੱਖ ਗੁਰਦੁਆਰਾ ਜੁਡੀਸ਼ੀਅਲ ਕਮਿਸ਼ਨ ਦੇ ਜੱਜ ਸ. ਦਲਬੀਰ ਸਿੰਘ ਮਾਹਲ ਤੇ ਸ. ਗੁਰਦੇਵ ਸਿੰਘ ਸੋਹਲ ਨੇ ਵੱਖ-ਵੱਖ ਲੋਕਲ ਗੁਰਦੁਆਰਾ ਕਮੇਟੀਆਂ ਵੱਲੋਂ ੬ ਲੱਖ ੫੦ ਹਜ਼ਾਰ ਰੁਪਏ ਦੀ ਰਾਸ਼ੀ ਦੇ ਚੈੱਕ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੂੰ ਸੌਂਪੇ ਹਨ। ਇਸ ਤੋਂ ਪਹਿਲਾਂ ਇਨ੍ਹਾਂ ਵੱਲੋਂ ਵੱਖ-ਵੱਖ ਗੁਰਦੁਆਰਾ ਸਾਹਿਬਾਨ ਤੋਂ ੧੨ ਲੱਖ ੭੫ ਹਜ਼ਾਰ ਰੁਪਏ ਦੀ ਰਾਸ਼ੀ ਕੁਦਰਤੀ ਆਫ਼ਤ ਫੰਡ ਲਈ ਭੇਜੀ ਗਈ ਸੀ। ਇਸ ਸਬੰਧੀ ਗੱਲ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਹਮੇਸ਼ਾ ਹੀ ਲੋੜਵੰਦਾਂ ਦੀ ਸਹਾਇਤਾ ਲਈ ਕਾਰਜਸ਼ੀਲ ਰਹੀ ਹੈ। ਕੁਦਰਤੀ ਆਫ਼ਤਾਂ ਸਮੇਂ ਸ਼੍ਰੋਮਣੀ ਕਮੇਟੀ ਵੱਲੋਂ ਨਿਭਾਈਆਂ ਸੇਵਾਵਾਂ ਨੂੰ ਦੁਨੀਆਂ ਭਰ ਦੀਆਂ ਸੰਗਤਾਂ ਨੇ ਸਲਾਹਿਆ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਲੋਕ ਭਲਾਈ ਦੇ ਕਾਰਜ ਸੰਗਤਾਂ ਦੇ ਸਹਿਯੋਗ ਨਾਲ ਕੀਤੇ ਜਾਂਦੇ ਹਨ। ਸਿੱਖ ਗੁਰਦੁਆਰਾ ਜੂਡੀਸ਼ੀਅਲ ਕਮਿਸ਼ਨ ਦੇ ਮੈਂਬਰਾਂ ਵੱਲੋਂ ਸੈਕਸ਼ਨ ੮੭ ਦੇ ਵੱਖ-ਵੱਖ ਗੁਰਦੁਆਰਾ ਸਾਹਿਬਾਨ ਤੋਂ ਪਹਿਲਾਂ ਵੀ ਸ਼੍ਰੋਮਣੀ ਕਮੇਟੀ ਦੇ ਕੁਦਰਤੀ ਆਫ਼ਤਾਂ ਫੰਡ ਵਿਚ ਸਹਾਇਤਾ ਭੇਜੀ ਗਈ ਸੀ। ਹੁਣ ਫਿਰ ਇਨ੍ਹਾਂ ਵੱਲੋਂ ੬ ਲੱਖ ੫੦ ਹਜ਼ਾਰ ਰੁਪਏ ਦੇ ਚੈੱਕ ਸੌਂਪੇ ਗਏ ਹਨ। ਇਸ ਸਹਾਇਤਾ ਵਿਚ ਗੁਰਦੁਆਰਾ ਸਾਹਿਬ ਪਾਤਸ਼ਾਹੀ ਛੇਵੀਂ ਬਾਬਾ ਮੱਲਾ ਜੀ ਬੁਤਾਲਾ ਵੱਲੋਂ ੧ ਲੱਖ ਰੁਪਏ, ਗੁਰਦੁਆਰਾ ਸਾਹਿਬਾ ਪਾਤਸ਼ਾਹੀ ਸਮਾਧ ਭਾਈ ਮੋਗਾ ਤੋਂ ੧ ਲੱਖ ਰੁਪਏ, ਗੁਰਦੁਆਰਾ ਸਾਹਿਬ ਪਾਤਸ਼ਾਹੀ ਨੌਵੀਂ ਗੰਢੂਆਂ ਸੰਗਰੂਰ ਤੋਂ ੭੫ ਹਜ਼ਾਰ, ਗੁਰਦੁਆਰਾ ਸਾਹਿਬ ਧਰਮਸ਼ਾਲਾ ਬਰਸਾਲ ਲੁਧਿਆਣਾ ਤੋਂ ੫੦ ਹਜ਼ਾਰ, ਗੁਰਦੁਆਰਾ ਡੇਰਾ ਬੇਫਿਕਰ ਦਾਸ ਲੁਹਾਰਾ ਮੋਗਾ ਤੋਂ ੧ ਲੱਖ ਰੁਪਏ, ਗੁਰਦੁਆਰਾ ਬੀਬੀ ਵੀਰੋ ਜੀ ਝਬਾਲ ਤਰਨ ਤਾਰਨ ਤੋਂ ੧ ਲੱਖ ਰੁਪਏ, ਗੁਰਦੁਆਰਾ ਪਾਤਸ਼ਾਹੀ ਨੌਵੀਂ ਜੋਗਾ ਮਾਨਸਾ ਤੋਂ ੭੫ ਹਜ਼ਾਰ ਰੁਪਏ ਤੇ ਗੁਰਦੁਆਰਾ ਸਾਹਿਬ ਮੱਦੇਕੇ ਮੋਗਾ ਤੋਂ ੫੦ ਹਜ਼ਾਰ ਰੁਪਏ ਦਿੱਤੇ ਗਏ ਹਨ। ਉਨ੍ਹਾਂ ਇਸ ਸਹਿਯੋਗ ਲਈ ਸਿੱਖ ਗੁਰਦੁਆਰਾ ਜੁਡੀਸ਼ੀਅਲ ਕਮਿਸ਼ਨ ਦੇ ਮੈਂਬਰਾਂ ਦਾ ਧੰਨਵਾਦ ਵੀ ਕੀਤਾ।੧੫ ਸਤੰਬਰ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਹਿਲਾ ਪ੍ਰਕਾਸ਼ ਦਿਹਾੜਾ ਮਨਾਇਆ

## ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਤੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੱਕ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਦਿਹਾੜੇ ਮੌਕੇ ਵੱਡੀ ਗਿਣਤੀ ਸੰਗਤਾਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਇਸ ਇਤਿਹਾਸਕ ਦਿਹਾੜੇ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਵੱਖ-ਵੱਖ ਸਮਾਗਮ ਕੀਤੇ ਗਏ। ਜਿਥੇ ਬੀਤੇ ਕਈ ਦਿਨਾਂ ਤੋਂ ਸ੍ਰੀ ਅੰਮ੍ਰਿਤਸਰ ਸ਼ਹਿਰ ਅੰਦਰ ਜੀਵਨ ਜੁਗਤਿ ਸਮਾਗਮਾਂ ਦੀ ਲੜੀ ਚਲਾਈ ਗਈ, ਉਥੇ ਹੀ ਅੱਜ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਤੋਂ ਸੱਚਖੰਡ

ਸ੍ਰੀ ਹਰਿਮੰਦਰ ਸਾਹਿਬ ਤੱਕ ਵਿਸ਼ਾਲ ਨਗਰ ਕੀਰਤਨ ਸਜਾਇਆ ਗਿਆ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਤਰ ਛਾਇਆ ਅਤੇ ਪੰਜ ਪਿਆਰਿਆਂ ਦੀ ਅਗਵਾਈ ਵਿਚ ਸਜਾਏ ਗਏ ਇਸ ਨਗਰ ਕੀਰਤਨ ਦੀ ਰਵਾਨਗੀ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜ ਪਿਆਰਿਆਂ, ਨਿਸ਼ਾਨਚੀ ਤੇ ਨਗਾਰਚੀ ਸਿੰਘਾਂ ਨੂੰ ਸਿਰੋਪਾਓ ਦੇ ਕੇ ਸਤਿਕਾਰ ਦਿੱਤਾ। ਇਸ ਮੌਕੇ ਵੱਡੀ ਗਿਣਤੀ ਵਿਚ ਪੰਥਕ ਸ਼ਖ਼ਸੀਅਤਾਂ ਅਤੇ ਸੰਗਤਾਂ ਪੁੱਜੀਆਂ ਹੋਈਆਂ ਸਨ।

ਨਗਰ ਕੀਰਤਨ ਦੀ ਆਰੰਭਤਾ ਤੋਂ ਪਹਿਲਾਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ ਅਤੇ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ। ਇਸ ਮੌਕੇ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਸੰਗਤਾਂ ਨੂੰ ਪਹਿਲੇ ਪ੍ਰਕਾਸ਼ ਦਿਹਾੜੇ ਦੀ ਵਧਾਈ ਦਿੰਦਿਆਂ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਸਿੱਖਾਂ ਦੇ ਇਸ਼ਟ ਹਨ ਅਤੇ ਹਰ ਸਿੱਖ ਦਾ ਫ਼ਰਜ਼ ਹੈ ਕਿ ਉਹ ਪਾਵਨ ਗੁਰਬਾਣੀ ਵੱਲੋਂ ਦਰਸਾਏ ਮਾਰਗ 'ਤੇ ਚੱਲ ਕੇ ਜੀਵਨ ਬਤੀਤ ਕਰੇ। ਉਨ੍ਹਾਂ ਕਿਹਾ ਕਿ ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਆਪਣੇ ਹੱਥੀਂ ਸੰਨ ੧੬੦੪ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੰਪਾਦਨਾ ਕਰ ਕੇ ਪਹਿਲਾ ਪ੍ਰਕਾਸ਼ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਕੀਤਾ। ਇਸੇ ਦਿਨ ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਬਾਬਾ ਬੁੱਢਾ ਜੀ ਨੂੰ ਪਹਿਲੇ ਗ੍ਰੰਥੀ ਥਾਪ ਕੇ ਸੇਵਾ ਸੰਭਾਲ ਦੀਆਂ ਸੇਵਾਵਾਂ ਦਿੱਤੀਆਂ, ਜਿਸ ਨਾਲ ਗ੍ਰੰਥੀ ਪ੍ਰੰਪਰਾ ਦੀ ਆਰੰਭਤਾ ਵੀ ਹੋਈ। ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਗੁਰੂ ਕਾਲ ਤੋਂ ਲੈ ਕੇ ਅੱਜ ਤੱਕ ਪਹਿਲੇ ਪ੍ਰਕਾਸ਼ ਦਿਹਾੜੇ ਮੌਕੇ ਵੱਡੀ ਗਿਣਤੀ ਵਿਚ ਸੰਗਤਾਂ ਇਕੱਤਰ ਹੁੰਦੀਆਂ ਹਨ ਅਤੇ ਆਪਣੇ ਇਸਟ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਦੀਆਂ ਹਨ। ਉਨ੍ਹਾਂ ਸੰਗਤਾਂ ਨੂੰ ਪ੍ਰੇਰਣਾ ਕੀਤੀ ਕਿ ਉਹ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਗੁਰਬਾਣੀ ਨੂੰ ਆਪਣੇ ਜੀਵਨ ਵਿਚ ਢਾਲ ਕੇ ਗੁਰਮਤਿ ਰਹਿਣੀ ਅਨੁਸਾਰ ਜੀਵਨ ਬਤੀਤ ਕਰਨ।

ਨਗਰ ਕੀਰਤਨ ਸਮੇਂ ਸਿੱਖ ਨੌਜੁਆਨਾਂ ਵੱਲੋਂ ਗਤਕਾ ਪ੍ਰਦਰਸ਼ਨ ਦੇ ਨਾਲ-ਨਾਲ ਸ਼ਬਦੀ ਜਥਿਆਂ ਨੇ ਸ਼ਬਦ ਗਾਇਨ ਕਰਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਇਸੇ ਦੌਰਾਨ ਵੱਖ-ਵੱਖ ਥਾਵਾਂ 'ਤੇ ਸ਼ਰਧਾਲੂਆਂ ਵੱਲੋਂ ਵੱਖ-ਵੱਖ ਪਕਵਾਨਾਂ ਦੇ ਲੰਗਰ ਵੀ ਲਗਾਏ ਗਏ। ਨਗਰ ਕੀਰਤਨ ਦੌਰਾਨ ਸ਼੍ਰੋਮਣੀ ਕਮੇਟੀ ਦੇ ਜਰਨਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸਾਬਕਾ ਸੀਨੀਅਰ ਮੀਤ ਪ੍ਰਧਾਨ ਭਾਈ ਰਾਜਿੰਦਰ ਸਿੰਘ ਮਹਿਤਾ ਤੇ ਸ. ਸੁਰਜੀਤ ਸਿੰਘ ਭਿੱਟੇਵੱਡ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਗੁਰਮੀਤ ਸਿੰਘ ਬੂਹ, ਸ. ਨਵਤੇਜ ਸਿੰਘ ਕਾਉਣੀ, ਅਕਾਲੀ ਆਗੂ ਸ. ਤਲਬੀਰ ਸਿੰਘ ਗਿੱਲ, ਡੀਸੀਪੀ ਸ. ਪ੍ਰਮਿੰਦਰ ਸਿੰਘ ਭੰਡਾਲ, ਸ. ਫੈਡਰੇਸ਼ਨ ਆਗੂ ਸ. ਅਮਰਬੀਰ ਸਿੰਘ ਢੋਟ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਗੁਰਨਾਮ ਸਿੰਘ, ਸ. ਮਨਜੀਤ ਸਿੰਘ ਕਾਦੀਆਂ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਹੈੱਡ ਗ੍ਰੰਥੀ ਭਾਈ ਸੁਰਜੀਤ ਸਿੰਘ ਸਭਰਾ, ਮੈਨੇਜਰ ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ ਰਿਆੜ, ਸ. ਇਕਬਾਲ ਸਿੰਘ ਮੁਖੀ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ ਸਮੇਤ ਵੱਖ-ਵੱਖ ਸਭਾ ਸੁਸਾਇਟੀਆਂ ਦੇ ਨੁਮਾਇੰਦੇ ਅਤੇ ਸੰਗਤਾਂ ਨੇ ਹਾਜ਼ਰੀ ਭਰੀ।

**ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਜੇ ਜਲੌ**

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਦਿਹਾੜੇ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਬਾਬਾ ਅਟੱਲ ਰਾਇ ਸਾਹਿਬ ਵਿਖੇ ਅਲੌਕਿਕ ਜਲੌ ਸਜਾਏ ਗਏ। ਇਸ ਦੇ ਨਾਲ ਹੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਰੰਗ-ਬਿਰੰਗੇ ਫੁੱਲਾਂ ਦੀ ਸਜਾਵਟ ਵੀ ਖਿੱਚ ਦਾ ਕੇਂਦਰ ਰਹੀ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਸਮੇਤ ਵੱਖ-ਵੱਖ ਧਾਰਮਿਕ ਅਸਥਾਨਾਂ ਨੂੰ ਦੀਪਮਾਲਾ ਨਾਲ ਸਜਾਇਆ ਗਿਆ। ਪ੍ਰਕਾਸ਼ ਪੁਰਬ ਨੂੰ ਸਮਰਪਿਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਜਾਏ ਗੁਰਮਤਿ ਸਮਾਗਮ ਅੰਦਰ ਰਾਗੀ, ਢਾਡੀ ਅਤੇ ਕਵੀਸ਼ਰ ਜਥਿਆਂ ਨੇ ਸੰਗਤ ਨੂੰ ਗੁਰੂ ਜਸ ਨਾਲ ਜੋੜਿਆ।

ਪਹਿਲੇ ਪ੍ਰਕਾਸ਼ ਪੁਰਬ ਮੌਕੇ ਸਮਾਗਮਾਂ 'ਚ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੰਗਤ ਨੂੰ ਇਸ ਪਾਵਨ ਦਿਹਾੜੇ ਦੀ ਵਧਾਈ ਦਿੰਦਿਆਂ ਗੁਰਮਤਿ ਰਹਿਣੀ ਨੂੰ ਜੀਵਨ ਦਾ ਹਿੱਸਾ ਬਣਾਉਣ ਦੀ ਅਪੀਲ ਕੀਤੀ। ਉਨ੍ਹਾਂ ਕਿਹਾ ਕਿ ਗੁਰਬਾਣੀ ਮਨੁੱਖ ਦੀਆਂ ਹਰ ਤਰ੍ਹਾਂ ਦੀਆਂ ਸਮੱਸਿਆਵਾਂ ਦਾ ਹੱਲ ਸੁਝਾਉਂਦੀ ਹੈ ਅਤੇ ਹਰ ਪ੍ਰਾਣੀ ਮਾਤਰ ਦੇ ਜੀਵਨ ਨੂੰ ਸੁਖਦਾਈ ਬਣਾਉਣ ਲਈ ਇਕ ਅਹਿਮ ਮਾਰਗ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਗੁਰਬਾਣੀ ਦੀਆਂ ਮੁੱਲਵਾਨ ਕਦਰਾਂ-ਕੀਮਤਾਂ 'ਤੇ ਪਹਿਰਾ ਦੇਣ ਦੀ ਪ੍ਰੇਰਣਾ ਕੀਤੀ।੧੯ ਸਤੰਬਰ

# ਸ਼੍ਰੋਮਣੀ ਕਮੇਟੀ ਨੇ ਸ਼ਹੀਦ ਭਾਈ ਕੇਹਰ ਸਿੰਘ ਦੇ ਪਰਿਵਾਰ ਨੂੰ 3 ਲੱਖ ਰੁਪਏ ਦੀ ਦਿੱਤੀ ਸਹਾਇਤਾ

ਅੰਮ੍ਰਿਤਸਰ- ਜੂਨ ੧੯੮੪ 'ਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਉੱਤੇ ਭਾਰਤ ਦੀ ਤਤਕਾਲੀ ਕਾਂਗਰਸ ਸਰਕਾਰ ਵੱਲੋਂ ਕਰਵਾਏ ਗਏ ਫ਼ੌਜੀ ਹਮਲੇ ਦਾ ਬਦਲਾ ਲੈਣ ਵਾਲੇ ਸਿੱਖ ਯੋਧੇ ਸ਼ਹੀਦ ਭਾਈ ਕੇਹਰ ਸਿੰਘ ਦੇ ਪਰਿਵਾਰ ਨੂੰ ਸ਼੍ਰੋਮਣੀ ਕਮੇਟੀ ਵੱਲੋਂ ੩ ਲੱਖ ਰੁਪਏ ਦੀ ਸਹਾਇਤਾ ਦਿੱਤੀ ਗਈ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼ਹੀਦ ਭਾਈ ਕੇਹਰ ਸਿੰਘ ਦੇ ਸਪੁੱਤਰ ਸ. ਸਤਵੰਤ ਸਿੰਘ ਨੂੰ ੨ ਲੱਖ ੫੦ ਹਜ਼ਾਰ ਰੁਪਏ ਦਾ ਚੈੱਕ ਸੌਂਪਿਆ, ਜਦਕਿ ਇਸ ਤੋਂ ਕੁਝ ਦਿਨ ਪਹਿਲਾਂ ਵੀ ਉਨ੍ਹਾਂ ਨੂੰ ੫੦ ਹਜ਼ਾਰ ਰੁਪਏ ਦਿੱਤੇ ਗਏ ਸਨ।

ਐਡਵੋਕੇਟ ਧਾਮੀ ਨੇ ਇਸ ਮੌਕੇ ਕਿਹਾ ਕਿ ਜੂਨ ੧੯੮੪ ਦਾ ਹਮਲਾ ਸਿੱਖ ਮਾਨਸਿਕਤਾ 'ਤੇ ਗਹਿਰਾ ਜ਼ਖ਼ਮ ਹੈ, ਜਿਸ ਨੂੰ ਕੌਮ ਕਦੇ ਨਹੀਂ ਭੁੱਲ ਸਕਦੀ। ਇਸ ਦਾ ਬਦਲਾ ਲੈਣ ਵਾਲੇ ਸ਼ਹੀਦ ਭਾਈ ਕੇਹਰ ਸਿੰਘ, ਸ਼ਹੀਦ ਭਾਈ ਸਤਵੰਤ ਸਿੰਘ ਤੇ ਸ਼ਹੀਦ ਭਾਈ ਬੇਅੰਤ ਸਿੰਘ ਕੌਮ ਦਾ ਸਰਮਾਇਆ ਹਨ, ਜਿਨ੍ਹਾਂ ਦੀ ਕੁਰਬਾਨੀ ਬਹੁਤ ਵੱਡੀ ਹੈ। ਉਨ੍ਹਾਂ ਕਿਹਾ ਕਿ ਸਿੱਖਾਂ ਦੀ ਪ੍ਰਤੀਨਿਧ ਸੰਸਥਾ ਹੁੰਦਿਆਂ ਸ਼੍ਰੋਮਣੀ ਕਮੇਟੀ ਆਪਣੇ ਸ਼ਹੀਦਾਂ ਦਾ ਸਤਿਕਾਰ ਕਰਦੀ ਹੈ ਅਤੇ ਕਰਦੀ ਰਹੇਗੀ। ਉਨ੍ਹਾਂ ਕਿਹਾ ਕਿ ਸ਼ਹੀਦਾਂ ਦੇ ਪਰਿਵਾਰਾਂ ਦਾ ਕੌਮ ਅੰਦਰ ਵੱਡਾ ਸਤਿਕਾਰ ਹੈ। ਸ਼ਹੀਦ ਭਾਈ ਕੇਹਰ ਸਿੰਘ ਦੇ ਪਰਿਵਾਰ ਨੂੰ ਸੰਸਥਾ ਵੱਲੋਂ ਲੋੜ ਅਨੁਸਾਰ ਵਿੱਤੀ ਸਹਾਇਤਾ ਦੇਣੀ ਕੌਮੀ ਫ਼ਰਜ਼ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ਼੍ਰੋਮਣੀ ਕਮੇਟੀ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਨਵਤੇਜ ਸਿੰਘ ਕਾਉਣੀ, ਸ. ਗੁਰਬਚਨ ਸਿੰਘ ਕਰਮੂੰਵਾਲਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਿਜੈ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸਾਬਕਾ ਸਕੱਤਰ ਸ. ਕੁਲਵੰਤ ਸਿੰਘ ਰੰਧਾਵਾ, ਇੰਚਾਰਜ ਸ. ਅਜ਼ਾਦੀਪ ਸਿੰਘ ਤੇ ਹੋਰ ਮੌਜੂਦ ਸਨ।੧੯ ਸਤੰਬਰ

# ਖੇਡ ਮੁਕਾਬਲੇ 'ਚ ਗੁਰਸਿੱਖ ਖਿਡਾਰੀ ਨੂੰ ਹੈਲਮਟ ਨਾ ਪਾਉਣ ਕਾਰਨ ਮੁਕਾਬਲੇ ਤੋਂ ਬਾਹਰ ਕਰਨ ਦੀ ਐਡਵੋਕੇਟ ਧਾਮੀ ਵੱਲੋਂ ਨਿੰਦਾ

## ਪੰਜਾਬ ਅੰਦਰ ਸਿੱਖ ਭਾਵਨਾਵਾਂ ਨੂੰ ਸੱਟ ਮਾਰਨ ਵਾਲੀ ਅਜਿਹੀ ਹਰਕਤ ਸਿੱਖ ਪਛਾਣ ਨੂੰ ਸਿੱਧੀ ਚੁਣੌਤੀ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪਟਿਆਲਾ ਦੇ ਸਰਕਾਰੀ ਮਾਡਲ ਸੀਨੀਅਰ ਸੈਕੰਡਰੀ ਸਕੂਲ ਵਿਚ ਸਕੇਟਿੰਗ ਮੁਕਾਬਲੇ ਦੌਰਾਨ ਇਕ ਗੁਰਸਿੱਖ ਖਿਡਾਰੀ ਨੂੰ ਹੈਲਮਟ ਨਾ ਪਾਉਣ 'ਤੇ ਮੁਕਾਬਲੇ 'ਚੋਂ ਬਾਹਰ ਕਰਨ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕਰਦਿਆਂ ਦੋਸ਼ੀ ਅਧਿਕਾਰੀਆਂ ਖਿਲਾਫ਼ ਕਾਰਵਾਈ ਦੀ ਮੰਗ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਬਹੁਗਿਣਤੀ ਵਾਲੇ ਸੂਬੇ ਪੰਜਾਬ ਅੰਦਰ ਧਾਰਮਿਕ ਭਾਵਨਾਵਾਂ ਨੂੰ ਸੱਟ ਮਾਰਨ ਵਾਲੀ ਅਜਿਹੀ ਹਰਕਤ ਸਿੱਖ ਪਛਾਣ ਨੂੰ ਸਿੱਧੀ ਚੁਣੌਤੀ ਹੈ। ਉਨ੍ਹਾਂ ਕਿਹਾ ਕਿ ਸਿੱਖ ਮਰਯਾਦਾ ਵਿਚ ਹੈਲਮਟ ਪਹਿਨਣ ਨੂੰ ਕੋਈ ਥਾਂ ਨਹੀਂ ਹੈ, ਜੇਕਰ ਕੋਈ ਸਿੱਖ ਖਿਡਾਰੀ ਬਿਨਾਂ ਹੈਲਮਟ ਤੋਂ ਖੇਡ ਮੁਕਾਬਲੇ ਵਿਚ ਭਾਗ ਲੈਣਾ ਚਾਹੁੰਦਾ ਹੈ ਤਾਂ ਉਸ 'ਤੇ ਅਜਿਹੀ ਪਾਬੰਦੀ ਨਹੀਂ ਹੋਣੀ ਚਾਹੀਦੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖ ਬਹੁਗਿਣਤੀ ਵਾਲੇ ਸੂਬੇ ਪੰਜਾਬ ਅੰਦਰ ਸਿੱਖ ਖਿਡਾਰੀ ਨਾਲ ਅਜਿਹੀ ਹਰਕਤ ਹੋਣ ਕਰਕੇ ਪੰਜਾਬ ਦੇ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ, ਖੇਡ ਮੰਤਰੀ ਗੁਰਮੀਤ ਸਿੰਘ ਮੀਤ ਹੇਅਰ ਨੂੰ ਇਸ ਲਈ ਤੁਰੰਤ ਮੁਆਫ਼ੀ ਮੰਗਦਿਆਂ ਖੇਡ ਵਿਭਾਗ ਦੇ ਅਧਿਕਾਰੀ ਅਤੇ ਮੁਕਾਬਲੇ ਦੇ ਪ੍ਰਬੰਧਕਾਂ ਖਿਲਾਫ਼ ਤੁਰੰਤ ਕਾਰਵਾਈ ਕਰਨੀ ਚਾਹੀਦੀ ਹੈ। ਇਹ ਵੀ ਯਕੀਨੀ ਬਣਾਇਆ ਜਾਵੇ ਕਿ ਇਸ ਖੇਡ ਮੁਕਾਬਲੇ ਨੂੰ ਰੱਦ ਕਰਦਿਆਂ ਸਬੰਧਤ ਖਿਡਾਰੀ ਨੂੰ ਸ਼ਾਮਲ ਕਰਕੇ ਇਹ ਮੁਕਾਬਲਾ ਦੁਬਾਰਾ ਹੋਵੇ, ਤਾਂ ਜੋ ਸਿੱਖ ਖਿਡਾਰੀ ਨੂੰ ਇਨਸਾਫ਼ ਮਿਲ ਸਕੇ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਇਸ ਸਬੰਧ ਵਿਚ ਸਬ-ਡਵੀਜ਼ਨ ਪਾਤੜਾਂ ਦੇ ਪਿੰਡ ਬਣਵਾਲਾ ਗੁਰਸਿੱਖ ਖਿਡਾਰੀ ਕਾਕਾ ਰਿਆਜਪ੍ਰਤਾਪ ਸਿੰਘ ਦੇ ਪਰਿਵਾਰ ਨਾਲ ਮੁਲਾਕਾਤ ਕਰਕੇ ਮੁਕੰਮਲ ਰਿਪੋਰਟ ਕਰਨ ਲਈ ਇਕ ਵਫ਼ਦ ਭੇਜਿਆ ਜਾ ਰਿਹਾ ਹੈ, ਜਿਸ ਵਿਚ ਅੰਤ੍ਰਿੰਗ ਕਮੇਟੀ ਦੇ ਮੈਂਬਰ ਸ. ਜਰਨੈਲ ਸਿੰਘ ਕਰਤਾਰਪੁਰ, ਗੁਰਦੁਆਰਾ ਸ੍ਰੀ ਦੂਖਨਿਵਾਰਨ ਸਾਹਿਬ ਪਟਿਆਲਾ ਦੇ ਮੈਨੇਜਰ ਅਤੇ ਪ੍ਰਚਾਰਕ ਸਿੰਘ ਸ਼ਾਮਲ ਹਨ।੧੮ ਸਤੰਬਰ

# ਭਾਰਤ ਤੇ ਕੈਨੇਡਾ ਦੀਆਂ ਸਰਕਾਰਾਂ ਦੋਸ਼ ਪ੍ਰਤੀਦੋਸ਼ ਦੀ ਥਾਂ ਸੰਜੀਦਾ ਵਿਚਾਰ ਦਾ ਏਜੰਡਾ ਅਪਨਾਉਣ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਾਰਤ ਅਤੇ ਕੈਨੇਡਾ ਦੇ ਆਪਸੀ ਕੂਟਨੀਤਕ ਸਬੰਧਾਂ ਵਿਚ ਖਟਾਸ 'ਤੇ ਪ੍ਰਤੀਕਿਰਿਆ ਦਿੰਦਿਆਂ ਕਿਹਾ ਕਿ ਦੋਹਾਂ ਦੇਸ਼ਾਂ ਦੀਆਂ ਸਰਕਾਰਾਂ ਇਸ ਨੂੰ ਸੰਜੀਦਾ ਵਿਚਾਰ ਦੇ ਏਜੰਡੇ 'ਤੇ ਲਿਆਉਣਾ ਚਾਹੀਦਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅੱਜ ਪੂਰੀ ਦੁਨੀਆਂ ਅੰਦਰ ਸਿੱਖ ਵੱਸੇ ਹੋਏ ਹਨ, ਜਿਨ੍ਹਾਂ ਦੇ ਮਾਨਵੀ ਸਰੋਕਾਰਾਂ ਦੇ ਨਾਲ-ਨਾਲ ਧਾਰਮਿਕ ਸਰੋਕਾਰ ਵੀ ਅਹਿਮ ਹਨ। ਸਿੱਖ ਕੌਮ ਨੇ ਕਈ ਦਰਦਨਾਕ ਸਮੇਂ ਵੀ ਹੰਢਾਏ ਹਨ, ਜਿਸ ਵਿਚ ਜੂਨ ੧੯੮੪ ਦਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਤੇ ਫ਼ੌਜੀ ਹਮਲਾ,

੧੯੮੪ ਦਾ ਸਿੱਖ ਕਤਲੇਆਮ ਅਤੇ ਇਕ ਦਹਾਕਾ ਸਿੱਖ ਨੌਜੁਆਨੀ ਦਾ ਘਾਣ ਸ਼ਾਮਲ ਹੈ। ਇਹ ਸਿੱਖ ਕੌਮ ਦਾ ਉਹ ਦਰਦ ਹੈ, ਜਿਸ ਨੂੰ ਦੁਨੀਆਂ ਵਿਚ ਬੈਠੇ ਸਿੱਖ ਕਦੇ ਵੀ ਨਹੀਂ ਭੁੱਲ ਸਕਦੇ। ਅੱਜ ਵੀ ਕਈ ਦੇਸ਼ਾਂ ਵਿਚ ਰਹਿੰਦੇ ਸਿੱਖਾਂ ਨੂੰ ਆਪਣੀ ਜਨਮ ਭੂਮੀ ਅਤੇ ਗੁਰੂਆਂ ਦੇ ਪਾਵਨ ਅਸਥਾਨ 'ਤੇ ਆ ਕੇ ਨਤਮਸਤਕ ਹੋਣ ਤੋਂ ਵੀ ਵਾਂਝੇ ਰੱਖਿਆ ਗਿਆ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਕੈਨੇਡਾ ਵਿਚ ਸਿੱਖ ਨੌਜੁਆਨ ਸ. ਹਰਦੀਪ ਸਿੰਘ ਨਿੱਝਰ ਦੇ ਕਤਲ ਮਾਮਲੇ ਵਿਚ ਉਥੋਂ ਦੀ ਸਰਕਾਰ ਵੱਲੋਂ ਭਾਰਤ ਦੇ ਇਕ ਵੱਡੇ ਕੂਟਨੀਤਕ ਅਧਿਕਾਰੀ 'ਤੇ ਲੱਗੇ ਦੋਸ਼ਾਂ ਮਗਰੋਂ ਉਸ ਨੂੰ ਦੇਸ਼ 'ਚੋਂ ਹਟਾਉਣਾ ਕਈ ਸਵਾਲ ਪੈਦਾ ਕਰਦਾ ਹੈ। ਇਸ ਦੇ ਪ੍ਰਤੀਕਰਮ ਵਜੋਂ ਭਾਵੇਂ ਭਾਰਤ ਵੱਲੋਂ ਦੋਸ਼ਾਂ ਦਾ ਖੰਡਨ ਕਰਦਿਆਂ ਕੈਨੇਡਾ ਦੇ ਕੂਨਟੀਤਕ ਅਧਿਕਾਰੀ ਨੂੰ ਵੀ ਹਟਾ ਦਿੱਤਾ ਗਿਆ ਹੈ, ਪਰ ਇਹ ਮਾਮਲਾ ਬੇਹੱਦ ਸੰਜੀਦਾ ਅਤੇ ਸਿੱਧੇ ਤੌਰ 'ਤੇ ਸਿੱਖਾਂ ਨਾਲ ਜੁੜਿਆ ਹੋਣ ਕਰਕੇ ਗਲੋਬਲ ਪੱਧਰ 'ਤੇ ਸਿੱਖਾਂ ਨੂੰ ਪ੍ਰਭਾਵਿਤ ਕਰਨ ਵਾਲਾ ਹੈ। ਉਨ੍ਹਾਂ ਕਿਹਾ ਕਿ ਸਿੱਖਾਂ ਨੇ ਦੇਸ਼ ਦੇ ਨਾਲ-ਨਾਲ ਪੂਰੀ ਦੁਨੀਆਂ ਅੰਦਰ ਆਪਣੀ ਹੋਂਦ ਹਸਤੀ ਨੂੰ ਆਪਣੇ ਕਿਰਤੀ ਸੁਭਾਅ ਅਤੇ ਬੌਧਿਕ ਮਜ਼ਬੂਤੀ ਨਾਲ ਹਮੇਸ਼ਾ ਬੁਲੰਦ ਰੱਖਿਆ ਹੈ, ਪਰੰਤੂ ਇਸ ਦੇ ਬਾਵਜੂਦ ਵੀ ਸਿੱਖਾਂ ਨੂੰ ਹੱਕ ਹਕੂਕਾਂ ਲਈ ਹਮੇਸ਼ਾ ਹੀ ਸੰਘਰਸ਼ਸ਼ੀਲ ਰਹਿਣਾ ਪੈਂਦਾ ਹੈ। ਦੇਸ਼ ਦੀ ਸਰਕਾਰ ਦੀ ਜ਼ੁੰਮੇਵਾਰੀ ਹੈ ਕਿ ਉਹ ਦੇਸ਼ ਵਿਦੇਸ਼ ਦੇ ਸਿੱਖਾਂ ਨਾਲ ਸਬੰਧਤ ਅਜਿਹੇ ਮਾਮਲਿਆਂ ਸਬੰਧੀ ਇਕ ਸੁਹਿਰਦ ਪਹੁੰਚ ਅਪਣਾਵੇ ਅਤੇ ਸਿੱਖਾਂ ਅੰਦਰ ਬੇਵਿਸ਼ਵਾਸੀ ਵਾਲਾ ਮਾਹੌਲ ਨਾ ਬਣਨ ਦੇਵੇ।

ਐਡਵੋਕੇਟ ਧਾਮੀ ਨੇ ਭਾਰਤ ਅੰਦਰ ਸਿੱਖਾਂ ਦੇ ਮਸਲਿਆਂ ਦੇ ਸਰਲੀਕਰਨ ਦੇ ਨਾਲ-ਨਾਲ ਵਿਦੇਸ਼ਾਂ ਵਿਚ ਰਹਿ ਰਹੇ ਸਿੱਖ ਭਾਈਚਾਰੇ ਦੀਆਂ ਮੁਸ਼ਕਲਾਂ ਅਤੇ ਉਨ੍ਹਾਂ ਦੀਆਂ ਭਾਵਨਾਵਾਂ ਨੂੰ ਸਮਝ ਕੇ ਇਕ ਢੁੱਕਵੇਂ ਅਤੇ ਸਾਰਥਿਕ ਹੱਲ ਵੱਲ ਵਧਣ ਦੀ ਭਾਰਤ ਸਰਕਾਰ ਨੂੰ ਅਪੀਲ ਕੀਤੀ। ਉਨ੍ਹਾਂ ਕਿਹਾ ਕਿ ਅੱਜ ਪੂਰੀ ਦੁਨੀਆਂ ਵਿਚ ਸਿੱਖਾਂ ਦੀ ਹੋਂਦ ਨੂੰ ਵੇਖਦਿਆਂ ਕੈਨੇਡਾ ਅਤੇ ਭਾਰਤ ਦੋਹਾਂ ਦੇਸ਼ਾਂ ਨੂੰ ਸਿਰ ਜੋੜਨ ਦੀ ਲੋੜ ਹੈ, ਤਾਂ ਜੋ ਦੋਸ਼ ਪ੍ਰਤੀਦੋਸ਼ ਦੀ ਸਥਿਤੀ ਵਿਚ ਅਸਲੀਅਤ ਸਾਹਮਣੇ ਆ ਸਕੇ ਅਤੇ ਦੋਹਾਂ ਦੇਸ਼ਾਂ ਦੇ ਰਿਸ਼ਤੇ ਵੀ ਠੀਕ ਬਣੇ ਰਹਿਣ।੧੯ ਸਤੰਬਰ

# ਸਿੱਖ ਕਤਲੇਆਮ ਨਾਲ ਸਬੰਧਤ ਇਕ ਮਾਮਲੇ 'ਚ ਸੱਜਣ ਕੁਮਾਰ ਤੇ ਹੋਰਾਂ ਨੂੰ ਬਰੀ ਕਰਨਾ ਦੁਖਦਾਈ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਅਗਲੇਰੀ ਕਾਨੂੰਨੀ ਪੈਰਵਾਈ 'ਚ ਸਹਿਯੋਗ ਤੋਂ ਪਿੱਛੇ ਨਹੀਂ ਹਟੇਗੀ

ਅੰਮ੍ਰਿਤਸਰ- ੧੯੮੪ ਦੇ ਦਿੱਲੀ ਸਿੱਖ ਕਤਲੇਆਮ ਦੌਰਾਨ ਸੁਲਤਾਨਪੁਰੀ ਇਲਾਕੇ ਦੀ ਘਟਨਾ ਨਾਲ ਸਬੰਧਤ ਮਾਮਲੇ ਵਿਚ ਸੱਜਣ ਕੁਮਾਰ ਸਮੇਤ ਹੋਰ ਦੋਸ਼ੀਆਂ ਨੂੰ ਬਰੀ ਕਰਨ ਨਾਲ ੩੯ ਸਾਲਾਂ ਤੋਂ ਇਨਸਾਫ਼ ਲਈ ਸੰਘਰਸ਼ ਕਰ ਰਹੇ ਪੀੜਤਾਂ ਨੂੰ ਗਹਿਰੀ ਮਾਨਸਿਕ ਸੱਟ ਵੱਜੀ ਹੈ। ਇਹ ਪ੍ਰਗਟਾਵਾ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਰਕਾਰਾਂ ਦੀ ਢਿੱਲੀ ਕਾਰਗੁਜ਼ਾਰੀ ਨਾਲ ਦੋਸ਼ੀ ਰਿਹਾਅ ਹੋ ਰਹੇ ਹਨ। ਉਨ੍ਹਾਂ ਆਖਿਆ ਕਿ ਸਰਕਾਰਾਂ ਦੀ ਇਹ ਜ਼ੁੰਮੇਵਾਰੀ ਹੈ ਕਿ ਸਿੱਖ ਵਿਰੋਧੀ ਕਰੂਰਕਾਰੇ ਦੇ ਸੱਚ ਨੂੰ ਅਦਾਲਤਾਂ ਸਾਹਮਣੇ ਪੇਸ਼ ਕਰਨ। ਪਰ ਸਰਕਾਰਾਂ ਸਹੀ ਤਰੀਕੇ ਨਾਲ ਪੱਖ ਰੱਖਣ ਵਿਚ ਨਾਕਾਮ ਸਾਬਤ ਹੋ ਰਹੀਆਂ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸੱਜਣ ਕੁਮਾਰ ਦਿੱਲੀ ਸਿੱਖ ਕਤਲੇਆਮ ਦੇ ਕਈ ਮਾਮਲਿਆਂ ਵਿਚ ਦੋਸ਼ੀ ਹੈ ਅਤੇ ਮੌਜੂਦਾ ਸਮੇਂ ਵੀ ਜੇਲ੍ਹ ਅੰਦਰ ਸਜ਼ਾ ਕੱਟ ਰਿਹਾ ਹੈ। ਇਸ ਤੋਂ ਵੱਧ ਹੋਰ ਸਬੂਤ ਕੀ ਹੋ ਸਕਦਾ ਹੈ। ਐਡਵੋਕੇਟ ਧਾਮੀ ਨੇ ਆਖਿਆ ਕਿ

ਸ਼੍ਰੋਮਣੀ ਕਮੇਟੀ ਦਿੱਲੀ ਸਿੱਖ ਕਤਲੇਆਮ ਦੇ ਪੀੜਤਾਂ ਨੂੰ ਇਨਸਾਫ਼ ਦਿਵਾਉਣ ਲਈ ਇਸ ਫੈਸਲੇ ਖਿਲਾਫ਼ ਉੱਚ ਅਦਾਲਤ ਵਿਚ ਹਰ ਤਰ੍ਹਾਂ ਦੀ ਕਾਨੂੰਨੀ ਵਾਸਤੇ ਪਿੱਛੇ ਨਹੀਂ ਹਟੇਗੀ।੨੦ ਸਤੰਬਰ

# ਵਿਦਿਆਰਥੀਆਂ ਦੇ ਕੜੇ ਲਾਹੁਣ ਦਾ ਮਾਮਲਾ: ਸ਼੍ਰੋਮਣੀ ਕਮੇਟੀ ਨੇ ਭੇਜੀ ਜਾਂਚ ਟੀਮ

ਅੰਮ੍ਰਿਤਸਰ- ਬਠਿੰਡਾ ਦੇ ਪਰਸਰਾਮ ਨਗਰ ਸਥਿਤ ਸਰਕਾਰੀ ਸੀਨੀਅਰ ਸੈਕੰਡਰੀ ਸਕੂਲ ਅੰਦਰ ਵਿਦਿਆਰਥੀਆਂ ਦੇ ਕੜੇ ਉਤਾਰਨ ਦਾ ਵੀਡੀਓ ਵਾਇਰਲ ਹੋਣ ਮਗਰੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਜਾਂਚ ਟੀਮ ਭੇਜੀ ਗਈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਆਦੇਸ਼ 'ਤੇ ਧਰਮ ਪ੍ਰਚਾਰ ਕੇਂਦਰ ਤਲਵੰਡੀ ਸਾਬੋ ਦੇ ਇੰਚਾਰਜ ਸ. ਜਗਪਾਲ ਸਿੰਘ, ਪ੍ਰਚਾਰਕ ਭਾਈ ਨਿਰਭੈ ਸਿੰਘ, ਭਾਈ ਅਮਰੀਕ ਸਿੰਘ ਤੇ ਭਾਈ ਹਰਦੀਪ ਸਿੰਘ ਨੂੰ ਸਥਾਨਕ ਸਕੂਲ ਵਿਖੇ ਜਾ ਕੇ ਰਿਪੋਰਟ ਦੇਣ ਲਈ ਕਿਹਾ ਗਿਆ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਇਹ ਸਿੱਖ ਭਾਵਨਾਵਾਂ ਨਾਲ ਜੁੜਿਆ ਮਾਮਲਾ ਹੈ, ਕਿਉਂਕਿ ਜਦੋਂ ਵੀ ਕਕਾਰਾਂ ਨਾਲ ਸਬੰਧਤ ਕੋਈ ਅਜਿਹਾ ਮਾਮਲਾ ਆਉਂਦਾ ਹੈ ਤਾਂ ਸੰਗਤਾਂ ਅੰਦਰ ਰੋਸ ਫੈਲਣਾ ਕੁਦਰਤੀ ਹੈ। ਬਠਿੰਡਾ ਦੇ ਸਕੂਲ ਵੱਲੋਂ ਵਿਦਿਆਰਥੀਆਂ ਦੇ ਕੜੇ ਉਤਾਰਨ ਦੀ ਸੰਜੀਦਗੀ ਨੂੰ ਦੇਖਦਿਆਂ ਰਿਪੋਰਟ ਲਈ ਜਾਵੇਗੀ, ਜਿਸ ਮਗਰੋਂ ਅਗਲੀ ਵਿਚਾਰ ਕੀਤੀ ਜਾਵੇਗੀ।੨੦ ਸਤੰਬਰ

# ਸਿੰਘ ਸਭਾ ਲਹਿਰ ਦੇ ਇਤਿਹਾਸ ਨੂੰ ਹਰ ਪੱਖ ਤੋਂ ਮੌਲਿਕ ਤੌਰ 'ਤੇ ਕਲਮਬੰਦ ਕੀਤਾ ਜਾਵੇਗਾ- ਐਡਵੋਕੇਟ ਧਾਮੀ

## ਖਾਲਸਾ ਕਾਲਜ ਵਿਖੇ ਸਿੰਘ ਸਭਾ ਲਹਿਰ ਦੇ 150ਵੇਂ ਸਥਾਪਨਾ ਦਿਵਸ ਨੂੰ ਸਮਰਪਿਤ ਵਿਸ਼ੇਸ਼ ਸੈਮੀਨਾਰ ਆਯੋਜਤ

## ਡਾ. ਦਲਜੀਤ ਸਿੰਘ ਚੀਮਾ, ਭਾਈ ਗਰੇਵਾਲ, ਡਾ. ਮਹਿਲ ਸਿੰਘ, ਡਾ. ਗੋਗੋਆਣੀ ਤੇ ਡਾ. ਹਰਭਜਨ ਸਿੰਘ ਨੇ ਕੀਤਾ ਸੰਬੋਧਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸਿੰਘ ਸਭਾ ਲਹਿਰ ਸਬੰਧੀ ਹਰ ਪੱਖ ਤੋਂ ਮੌਲਿਕ ਖੋਜ ਕਾਰਜ ਕਰਵਾ ਕੇ ਇਕ ਪੁਸਤਕ ਸੰਗ੍ਰਹਿਤ ਕਰੇਗੀ, ਜਿਸ ਵਿਚ ਲਹਿਰ ਨਾਲ ਸਬੰਧਤ ਹਰ ਕੌਮੀ ਨਾਇਕ ਬਾਰੇ ਵਿਸਥਾਰਤ ਜਾਣਕਾਰੀ ਅਤੇ ਸਿੰਘ ਸਭਾ ਦੇ ਪਿਛੋਕੜ, ਇਤਿਹਾਸ, ਕਾਰਜ ਅਤੇ ਪ੍ਰਾਪਤੀਆਂ ਦਾ ਜ਼ਿਕਰ ਹੋਵੇਗਾ। ਇਹ ਐਲਾਨ ਸਿੰਘ ਸਭਾ ਲਹਿਰ ਦੇ ੧੫੦ ਸਾਲਾ ਸਥਾਪਨਾ ਦਿਵਸ ਨੂੰ ਸਮਰਪਿਤ ਖਾਲਸਾ ਕਾਲਜ ਵਿਖੇ ਸ਼੍ਰੋਮਣੀ ਕਮੇਟੀ ਵੱਲੋਂ ਆਯੋਜਤ ਕੀਤੇ ਗਏ ਵਿਸ਼ੇਸ਼ ਸੈਮੀਨਾਰ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤਾ। ਇਸ ਸੈਮੀਨਾਰ ਵਿਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸੀਨੀਅਰ ਅਕਾਲੀ ਆਗੂ ਡਾ. ਦਲਜੀਤ ਸਿੰਘ ਚੀਮਾ ਅਤੇ ਕਾਲਜ ਦੇ ਪ੍ਰਿੰਸੀਪਲ ਡਾ. ਮਹਿਲ ਸਿੰਘ ਦੇ ਸੰਬੋਧਨ ਤੋਂ ਇਲਾਵਾ ਸਿੱਖ ਵਿਦਵਾਨ ਡਾ. ਹਰਭਜਨ ਸਿੰਘ ਦੇਹਰਾਦੂਨ ਅਤੇ ਡਾ. ਇੰਦਰਜੀਤ ਸਿੰਘ ਗੋਗੋਆਣੀ ਵੱਲੋਂ ਖੋਜ ਭਰਪੂਰ ਪਰਚੇ ਪੜ੍ਹੇ ਗਏ।

ਸੈਮੀਨਾਰ ਮੌਕੇ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ

ਕਿਹਾ ਕਿ ਸਿੰਘ ਸਭਾ ਲਹਿਰ ਦੇ ਆਗੂਆਂ ਨੇ ਤਤਕਾਲੀ ਸਿੱਖ ਚੁਣੌਤੀਆਂ ਨੂੰ ਵੇਖਦਿਆਂ ਆਪਣੀ ਤਾਕਤ ਦਾ ਅਹਿਸਾਸ ਕੀਤਾ ਅਤੇ ਇਕ ਰਣਨੀਤੀ ਤਹਿਤ ਹਲਾਤਾਂ ਦਾ ਮੁਕਾਬਲਾ ਕਰ ਕੇ ਵੱਡੀਆਂ ਪ੍ਰਾਪਤੀਆਂ ਕੀਤੀਆਂ। ਉਨ੍ਹਾਂ ਕਿਹਾ ਕਿ ਗੁਰਬਾਣੀ ਦੀ ਰੌਸ਼ਨੀ ਵਿਚ ਪੁਰਾਤਨ ਸਿੱਖਾਂ ਨੇ ਇਕ ਜਜ਼ਬੇ ਤਹਿਤ ਸਿੱਖੀ ਦੀ ਚੜ੍ਹਦੀ ਕਲਾ ਲਈ ਕਾਰਜ ਕੀਤੇ, ਪਰ ਅੱਜ ਅਸੀਂ ਆਪਣੀ ਪਛਾਣ ਅਤੇ ਸਿਧਾਂਤਕ ਪਰਪੱਖਤਾ ਤੋਂ ਪਾਸੇ ਜਾ ਰਹੇ ਹਾਂ। ਸਾਨੂੰ ਸਾਡੇ ਇਤਿਹਾਸ, ਮਰਯਾਦਾ ਅਤੇ ਸਿਧਾਂਤਾਂ ਤੋਂ ਦੂਰ ਕਰਨ ਦੀਆਂ ਚਾਲਾਂ ਚੱਲੀਆਂ ਜਾ ਰਹੀਆਂ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਮੌਜੂਦਾ ਸਮੇਂ ਇਸ ਗੱਲ ਦੀ ਵੱਡੀ ਲੋੜ ਹੈ ਕਿ ਸਿੰਘ ਸਭਾ ਲਹਿਰ ਤੇ ਗੁਰਦੁਆਰਾ ਸੁਧਾਰ ਲਹਿਰ ਦੇ ਆਗੂਆਂ ਵਾਂਗ ਸਿੱਖ ਕੌਮ ਨੂੰ ਦਰਪੇਸ਼ ਚੁਣੌਤੀਆਂ ਦਾ ਇਕਜੁਟਤਾ ਨਾਲ ਮੁਕਾਬਲਾ ਕੀਤਾ ਜਾਵੇ। ਐਡਵੋਕੇਟ ਧਾਮੀ ਨੇ ਐਲਾਨ ਕੀਤਾ ਕਿ ਸਿੰਘ ਸਭਾ ਲਹਿਰ ਦੀ ੧੫੦ਵੀਂ ਸਥਾਪਨਾ ਸ਼ਤਾਬਦੀ ਨੂੰ ਸਮਰਪਿਤ ਇਸ ਦੇ ਵਿਭਿੰਨ ਪਹਿਲੂਆਂ 'ਤੇ ਖੋਜ ਕਾਰਜ ਕਰਵਾਇਆ ਜਾਵੇਗਾ। ਉਨ੍ਹਾਂ ਕਿਹਾ ਕਿ ਭਾਵੇਂ ਇਸ ਤੋਂ ਪਹਿਲਾਂ ਕਈ ਵਿਦਵਾਨਾਂ ਨੇ ਸਿੰਘ ਸਭਾ ਲਹਿਰ ਬਾਰੇ ਕਾਰਜ ਕੀਤਾ ਹੈ, ਪਰ ਇਸ ਦੇ ਹਰੇਕ ਪੱਖ ਨੂੰ ਸ਼ਾਮਲ ਕਰਕੇ ਪ੍ਰਕਾਸ਼ਤ ਕੀਤਾ ਜਾਵੇਗਾ, ਜਿਸ ਵਿਚ ਸਿੱਖ ਵਿਦਵਾਨਾਂ ਦਾ ਸਹਿਯੋਗ ਲਿਆ ਜਾਵੇਗਾ। ਉਨ੍ਹਾਂ ਨੇ ਇਸ ਸਬੰਧੀ ੧ ਅਕਤੂਬਰ ੨੦੨੩ ਨੂੰ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕੀਤੇ ਜਾਣ ਵਾਲੇ ਸ਼ਤਾਬਦੀ ਦੇ ਮੁੱਖ ਸਮਾਗਮ ਮੌਕੇ ਦੇਸ਼ ਭਰ ਦੀਆਂ ਸਿੰਘ ਸਭਾਵਾਂ ਨੂੰ ਪਹੁੰਚਣ ਦੀ ਅਪੀਲ ਵੀ ਕੀਤੀ ਤਾਂ ਜੋ ਕੌਮ ਅੰਦਰ ਕ੍ਰਾਂਤੀ ਲਿਆਉਣ ਵਾਲੀ ਇਸ ਲਹਿਰ ਦੀ ਸ਼ਤਾਬਦੀ ਇਤਿਹਾਸਕ ਹੋ ਨਿਬੜੇ।

ਇਸ ਮੌਕੇ ਸ਼੍ਰੋਮਣੀ ਅਕਾਲੀ ਦਲ ਦੇ ਸੀਨੀਅਰ ਆਗੂ ਡਾ. ਦਲਜੀਤ ਸਿੰਘ ਚੀਮਾ ਨੇ ਕਿਹਾ ਕਿ ਸਿੱਖ ਇਤਿਹਾਸ ਭਵਿੱਖੀ ਤਰਜੀਹਾਂ ਨਿਰਧਾਰਤ ਕਰਨ ਲਈ ਅਹਿਮ ਰੋਲ ਅਦਾ ਕਰਦਾ ਹੈ ਅਤੇ ਸਿੰਘ ਸਭਾ ਲਹਿਰ ਦਾ ਯੋਗਦਾਨ ਅਤੇ ਪ੍ਰਾਪਤੀਆਂ ਮੌਜੂਦਾ ਸਮੇਂ ਕੌਮ ਦਾ ਮਾਰਗ ਦਰਸ਼ਨ ਹਨ। ਉਸ ਵਕਤ ਸਿੱਖੀ ਨੂੰ ਚੁਣੌਤੀਆਂ ਵੇਖ ਕੇ ਬੁੱਧੀਜੀਵੀ ਵਰਗ, ਪੱਤਰਕਾਰਾਂ, ਵਿਦਵਾਨਾਂ ਅਤੇ ਪ੍ਰਚਾਰਕਾਂ ਨੇ ਇਕੱਠੇ ਹੋ ਕੇ ਜੋ ਲਹਿਰ ਸਿਰਜੀ ਸੀ, ਉਸ ਨੇ ਸਿੱਖੀ ਪ੍ਰਚਾਰ ਨੂੰ ਪੱਕੀਆਂ ਲੀਹਾਂ 'ਤੇ ਤੋਰਨ ਲਈ ਵੱਡੀ ਭੂਮਿਕਾ ਨਿਭਾਈ। ਸਾਹਿਤ, ਸਿੱਖੀ ਪ੍ਰਚਾਰ ਅਤੇ ਵਿਦਿਅਕ ਅਦਾਰੇ ਸਥਾਪਤ ਕਰਨੇ ਸਿੰਘ ਸਭਾ ਲਹਿਰ ਦੀਆਂ ਵੱਡੀਆਂ ਪ੍ਰਾਪਤੀਆਂ ਹਨ। ਅੱਜ ਇਸ ਤੋਂ ਸੇਧ ਲੈ ਕੇ ਸੰਗਠਤ ਹੋਣ ਦੀ ਵੱਡੀ ਲੋੜ ਹੈ।

ਸੈਮੀਨਾਰ ਮੌਕੇ ਖਾਲਸਾ ਕਾਲਜ ਸ੍ਰੀ ਅੰਮ੍ਰਿਤਸਰ ਦੇ ਪ੍ਰਿੰਸੀਪਲ ਡਾ. ਮਹਿਲ ਸਿੰਘ ਨੇ ਸਵਾਗਤੀ ਸ਼ਬਦ ਕਹੇ ਅਤੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਮੰਚ ਸੰਚਾਲਨ ਕੀਤਾ। ਇਸ ਮੌਕੇ ਸਿੱਖ ਸਕਾਲਰ ਡਾ. ਰਾਜਵਿੰਦਰ ਸਿੰਘ ਜੋਗਾ ਵੱਲੋਂ ਲਿਖਿਆ ਅਤੇ ਧਰਮ ਪ੍ਰਚਾਰ ਕਮੇਟੀ ਵੱਲੋਂ ਪ੍ਰਕਾਸ਼ਤ ਕੀਤਾ ਗਿਆ ਸਿੰਘ ਸਭਾ ਲਹਿਰ ਬਾਰੇ ਕਿਤਾਬਚਾ ਵੀ ਜਾਰੀ ਕੀਤਾ ਗਿਆ ਅਤੇ ਖਾਲਸਾ ਕਾਲਜ ਦੇ ਪ੍ਰਿੰਸੀਪਲ ਡਾ. ਮਹਿਲ ਸਿੰਘ ਨੇ ਖ਼ਾਲਸਾ ਕਾਲਜ ਦੀ ਮੈਨੇਜਮੈਂਟ ਵੱਲੋਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਹੋਰ ਸ਼ਖ਼ਸੀਅਤਾਂ ਨੂੰ ਸਨਮਾਨਿਤ ਕੀਤਾ।

ਸੈਮੀਨਾਰ ਮੌਕੇ ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਗੁਰਮੀਤ ਸਿੰਘ ਬੂਹ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਪ੍ਰਿੰਸੀਪਲ ਡਾ. ਮਹਿਲ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸ. ਸ਼ਾਹਬਾਜ਼ ਸਿੰਘ, ਸਾਬਕਾ ਸਕੱਤਰ ਪ੍ਰੋ. ਬਲਵਿੰਦਰ ਸਿੰਘ ਜੌੜਾਸਿੰਘਾ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਰਾਜਿੰਦਰ ਸਿੰਘ ਰੂਬੀ, ਪ੍ਰੋ. ਬਲਜਿੰਦਰ ਸਿੰਘ, ਸ. ਸੁਖਦੇਵ ਸਿੰਘ ਸੰਧਾਵਾਲੀਆ, ਸਿੱਖ ਸਕਾਲਰ ਡਾ. ਰਾਜਵਿੰਦਰ

ਸਿੰਘ ਜੋਗਾ, ਪ੍ਰਿੰਸੀਪਲ ਮਨਜੀਤ ਕੌਰ, ਡਾ. ਆਤਮ ਸਿੰਘ ਰੰਧਾਵਾ, ਡਾ. ਹਰਦੇਵ ਸਿੰਘ, ਸ. ਗੁਰਚਰਨ ਸਿੰਘ ਭੂਰਾ, ਪ੍ਰਿੰਸੀਪਲ ਰਾਜਪਾਲ ਸਿੰਘ, ਇੰਚਾਰਜ ਸ. ਕਰਤਾਰ ਸਿੰਘ, ਸ. ਬਲਵਿੰਦਰ ਸਿੰਘ ਦਿਉਲ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ ਆਦਿ ਹਾਜ਼ਰ ਸਨ।੨੧ ਸਤੰਬਰ

## ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਦੀਆਂ ਤਿਆਰੀਆਂ ਸਬੰਧੀ ਸ਼੍ਰੋਮਣੀ ਕਮੇਟੀ ਤੇ ਜ਼ਿਲ੍ਹਾ ਪ੍ਰਸ਼ਾਸਨ ਦੀ ਹੋਈ ਇਕੱਤਰਤਾ

ਅੰਮ੍ਰਿਤਸਰ- ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਕੀਤੇ ਜਾ ਰਹੇ ਸਮਾਗਮਾਂ ਸਬੰਧੀ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਤੇ ਅਧਿਕਾਰੀਆਂ ਨੇ ਅੰਮ੍ਰਿਤਸਰ ਦੇ ਸਿਵਲ ਅਤੇ ਪੁਲਿਸ ਪ੍ਰਸ਼ਾਸਨ ਦੇ ਅਧਿਕਾਰੀਆਂ ਨਾਲ ਬੈਠਕ ਕੀਤੀ। ਬੈਠਕ ਵਿਚ ਗੁਰੂ ਨਗਰੀ ਵਿਚ ਸਾਫ਼ ਸਫਾਈ, ਟ੍ਰੈਫਿਕ ਸਮੇਤ ਹੋਰ ਪ੍ਰਬੰਧਾਂ ਨੂੰ ਵਿਚਾਰਿਆ ਗਿਆ। ਇਸ ਮੌਕੇ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕਿਹਾ ਕਿ ਸ੍ਰੀ ਗੁਰੂ ਰਾਮਦਾਸ ਜੀ ਨੇ ਅੰਮ੍ਰਿਤਸਰ ਸ਼ਹਿਰ ਵਸਾਇਆ ਸੀ। ਸ਼੍ਰੋਮਣੀ ਕਮੇਟੀ ਵੱਲੋਂ ਸੰਗਤਾਂ ਦੇ ਸਹਿਯੋਗ ਨਾਲ ਹਰ ਸਾਲ ਚੌਥੇ ਪਾਤਸ਼ਾਹ ਜੀ ਦੇ ਪ੍ਰਕਾਸ਼ ਪੁਰਬ ਮੌਕੇ ਵਿਸ਼ੇਸ਼ ਸਮਾਗਮ ਕੀਤੇ ਜਾਂਦੇ ਹਨ ਅਤੇ ਵਿਸ਼ਾਲ ਨਗਰ ਕੀਰਤਨ ਸਜਾਇਆ ਜਾਂਦਾ ਹੈ। ਉਨ੍ਹਾਂ ਕਿਹਾ ਕਿ ਇਸ ਇਤਿਹਾਸਕ ਦਿਹਾੜੇ ਮੌਕੇ ਜਿਥੇ ਸ਼੍ਰੋਮਣੀ ਕਮੇਟੀ ਵੱਲੋਂ ਸਵਾਗਤੀ ਗੇਟ, ਲੜੀਆਂ ਅਤੇ ਡੈਕੋਰੇਸ਼ਨ ਦਾ ਪ੍ਰਬੰਧ ਕੀਤਾ ਜਾਵੇਗਾ, ਉਥੇ ਹੀ ਨਗਰ ਨਿਗਮ ਨੂੰ ਵੀ ਨਗਰ ਕੀਰਤਨ ਦੇ ਰਸਤੇ ਦੀ ਲੋੜ ਅਨੁਸਾਰ ਮੁਰੰਮਤ ਅਤੇ ਸਾਫ ਸਫਾਈ ਵੱਲ ਉਚੇਚਾ ਧਿਆਨ ਦੇਣ ਲਈ ਕਿਹਾ ਗਿਆ ਹੈ। ਉਨ੍ਹਾਂ ਅਧਿਕਾਰੀਆਂ ਨੂੰ ਸ੍ਰੀ ਦਰਬਾਰ ਸਾਹਿਬ ਨੂੰ ਆਉਂਦੇ ਰਸਤਿਆਂ ਵਿੱਚੋਂ ਦੁਕਾਨਾਂ ਦੇ ਬਾਹਰ ਨਜਾਇਜ਼ ਕਬਜ਼ਿਆਂ ਨੂੰ ਹਟਾਉਣ ਲਈ ਕਿਹਾ, ਤਾਂ ਜੋ ਸੰਗਤਾਂ ਨੂੰ ਆ ਰਹੀਆਂ ਦਿੱਕਤਾਂ ਨੂੰ ਦੂਰ ਕੀਤਾ ਜਾ ਸਕੇ। ਬੈਠਕ 'ਚ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਤੇ ਸਕੱਤਰ ਸ. ਪ੍ਰਤਾਪ ਸਿੰਘ ਨੇ ਵੀ ਆਪਣੇ ਵਿਚਾਰ ਸਾਂਝੇ ਕੀਤੇ। ਇਸ ਮੌਕੇ ਅੰਮ੍ਰਿਤਸਰ ਦੇ ਐਸਡੀਐਮ ਸ. ਮਨਕੰਵਲ ਸਿੰਘ ਚਾਹਲ, ਨਗਰ ਨਿਗਮ ਦੇ ਸੰਯੁਕਤ ਕਮਿਸ਼ਨਰ ਹਰਦੀਪ ਸਿੰਘ ਅਤੇ ਆਈਪੀਐਸ ਡਾ. ਮਹਿਤਾਬ ਸਿੰਘ ਨੇ ਸ਼੍ਰੋਮਣੀ ਕਮੇਟੀ ਨੂੰ ਹਰ ਤਰ੍ਹਾਂ ਦਾ ਸਹਿਯੋਗ ਦੇਣ ਦੀ ਗੱਲ ਕਰਦਿਆਂ ਆਖਿਆ ਕਿ ਸ੍ਰੀ ਦਰਬਾਰ ਸਾਹਿਬ ਨੂੰ ਆਉਣ ਵਾਲੇ ਰਸਤਿਆਂ ਦੀ ਸਾਫ਼ ਸਫ਼ਾਈ ਅਤੇ ਟ੍ਰੈਫਿਕ ਵਿਵਸਥਾ ਦਾ ਖ਼ਾਸ ਧਿਆਨ ਰੱਖਿਆ ਜਾਵੇਗਾ।

ਇਕੱਤਰਤਾ 'ਚ ਵਧੀਕ ਸਕੱਤਰ ਸ. ਬਿਜੈ ਸਿੰਘ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ. ਹਰਪ੍ਰੀਤ ਸਿੰਘ, ਵਧੀਕ ਮੈਨੇਜਰ ਸ. ਗੁਰਪ੍ਰੀਤ ਸਿੰਘ, ਸ. ਨਿਸ਼ਾਨ ਸਿੰਘ, ਸ. ਬਿਕਰਮਜੀਤ ਸਿੰਘ, ਐਸਐਚਓ ਸ. ਜਸਪਾਲ ਸਿੰਘ, ਸ. ਪਰਮਜੀਤ ਸਿੰਘ, ਇੰਜੀ: ਸੰਦੀਪ ਸਿੰਘ ਆਦਿ ਹਾਜ਼ਰ ਸਨ।੨੨ ਸਤੰਬਰ

## ਸ਼੍ਰੋਮਣੀ ਕਮੇਟੀ ਵੱਲੋਂ ਬਾਬਾ ਫਰੀਦ ਜੀ ਦਾ ਜਨਮ ਦਿਹਾੜਾ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਬਾਬਾ ਫਰੀਦ ਜੀ ਦਾ ਜਨਮ ਦਿਹਾੜਾ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਸ੍ਰੀ ਅਖੰਡ ਪਾਠ ਸਾਹਿਬ ਜੀ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਬਲਦੇਵ ਸਿੰਘ ਦੇ ਰਾਗੀ ਜਥੇ ਨੇ ਗੁਰਬਾਣੀ

ਕੀਰਤਨ ਕੀਤਾ। ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਗ੍ਰੰਥੀ ਭਾਈ ਅਮਰੀਕ ਸਿੰਘ ਨੇ ਲਿਆ।

ਇਸ ਮੌਕੇ ਭਾਈ ਅਮਰੀਕ ਸਿੰਘ ਨੇ ਸੰਗਤਾਂ ਨੂੰ ਬਾਬਾ ਫਰੀਦ ਜੀ ਦੇ ਜੀਵਨ ਇਤਿਹਾਸ ਤੋਂ ਜਾਣੂ ਕਰਵਾਇਆ। ਉਨ੍ਹਾਂ ਕਿਹਾ ਕਿ ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਗੁਰੂ ਸਾਹਿਬਾਨ ਦੇ ਨਾਲ-ਨਾਲ ਭਗਤਾਂ ਦੀ ਬਾਣੀ ਨੂੰ ਵੀ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਵਿਚ ਦਰਜ ਕੀਤਾ ਹੈ। ਬਾਬਾ ਫਰੀਦ ਜੀ ਦੀ ਬਾਣੀ ਮਨੁੱਖ ਨੂੰ ਪਰਮਾਤਮਾ ਨਾਲ ਜੁੜਨ ਦੀ ਪ੍ਰੇਰਨਾ ਦਿੰਦੀ ਹੈ, ਜਿਸਦੀ ਸੇਧ ਵਿਚ ਚੱਲ ਕੇ ਸਫਲ ਜੀਵਨ ਬਤੀਤ ਕੀਤਾ ਜਾ ਸਕਦਾ ਹੈ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਬਾਬਾ ਫਰੀਦ ਜੀ ਦੇ ਜਨਮ ਦਿਹਾੜੇ ਦੀ ਸੰਗਤ ਨੂੰ ਵਧਾਈ ਦਿੰਦਿਆਂ ਉਨ੍ਹਾਂ ਦੇ ਜੀਵਨ ਤੋਂ ਸੇਧ ਲੈ ਕੇ ਬਾਣੀ ਅਤੇ ਬਾਣੇ ਦੇ ਧਾਰਨੀ ਬਣਨ ਦੀ ਅਪੀਲ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਬੀਬੀ ਜੋਗਿੰਦਰ ਕੌਰ, ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਿਜੈ ਸਿੰਘ, ਮੀਤ ਸਕੱਤਰ ਸ. ਮਨਜੀਤ ਸਿੰਘ ਕਾਦੀਆਂ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ ਸਮੇਤ ਸੰਗਤਾਂ ਹਾਜ਼ਰ ਸਨ।੨੩ ਸਤੰਬਰ

# ਕੁਰੂਕਸ਼ੇਤਰ ਵਿਖੇ ਧਰਮ ਪ੍ਰਚਾਰ ਲਹਿਰ ਤਹਿਤ ਵਿਸ਼ਾਲ ਗੁਰਮਤਿ ਸਮਾਗਮ ਆਯੋਜਤ

## ਸ਼੍ਰੋਮਣੀ ਕਮੇਟੀ ਹਰਿਆਣਾ ਅੰਦਰ ਸਿੱਖ ਮਿਸ਼ਨ ਨੂੰ ਕਰੇਗੀ ਹੋਰ ਮਜ਼ਬੂਤ -ਐਡਵੋਕੇਟ ਧਾਮੀ

ਅੰਮ੍ਰਿਤਸਰ/ਕੁਰੂਕਸ਼ੇਤਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਹਰਿਆਣਾ ਦੇ ਕੁਰੂਕਸ਼ੇਤਰ ਵਿਖੇ ਇਕ ਗੁਰਮਤਿ ਸਮਾਗਮ ਦੌਰਾਨ ਸੰਬੋਧਨ ਕਰਦਿਆਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਹਰਿਆਣਾ ਸੂਬੇ ਅੰਦਰ ਧਰਮ ਪ੍ਰਚਾਰ ਦੀ ਲਹਿਰ ਜ਼ੋਰਦਾਰ ਤਰੀਕੇ ਨਾਲ ਜਾਰੀ ਰੱਖੀ ਜਾਵੇਗੀ ਅਤੇ ਇਥੇ ਸਥਿਤ ਸਿੱਖ ਮਿਸ਼ਨ ਨੂੰ ਹੋਰ ਮਜ਼ਬੂਤ ਕੀਤਾ ਜਾਵੇਗਾ। ਸਿੱਖ ਮਿਸ਼ਨ ਹਰਿਆਣਾ ਰਾਹੀਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਗੁਰਮਤਿ ਸਮਾਗਮ ਵਿਚ ਸ਼ਮੂਲੀਅਤ ਕਰਨ ਪੁੱਜੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਹਰਿਆਣਾ ਦੀ ਸਰਕਾਰੀ ਗੁਰਦੁਆਰਾ ਕਮੇਟੀ 'ਤੇ ਵੀ ਤਿੱਖੇ ਸਵਾਲ ਉਠਾਏ। ਇਹ ਸਮਾਗਮ ਡੇਰਾ ਕਾਰ ਸੇਵਾ ਬਾਬਾ ਚਰਨ ਸਿੰਘ ਕੁਰੂਕਸ਼ੇਤਰ ਵਿਖੇ ਹੋਇਆ, ਜਿਸ ਵਿਚ ਸੂਬੇ ਦੀਆਂ ਸੰਗਤਾਂ ਨੇ ਵੱਡੀ ਗਿਣਤੀ ਵਿਚ ਹਾਜ਼ਰੀ ਭਰੀ।

ਆਪਣੇ ਸੰਬੋਧਨ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਆਖਿਆ ਕਿ ਹਰਿਆਣਾ ਸੂਬੇ ਅੰਦਰ ਵੱਸਦੀਆਂ ਸਿੱਖ ਸੰਗਤਾਂ ਨੂੰ ਗੁਰਮਤਿ ਨਾਲ ਜੋੜੀ ਰੱਖਣ ਲਈ ਪ੍ਰਚਾਰਕ ਜਥੇ ਲਗਾਤਾਰ ਕਾਰਜਸ਼ੀਲ ਹਨ। ਭਾਵੇਂ ਸਰਕਾਰ ਦੀਆਂ ਚਾਲਾਂ ਨਾਲ ਬਣੀ ਵੱਖਰੀ ਹਰਿਆਣਾ ਐਡਹਾਕ ਗੁਰਦੁਆਰਾ ਕਮੇਟੀ ਵੱਲੋਂ ਸ਼੍ਰੋਮਣੀ ਕਮੇਟੀ ਦੀ ਮਲਕੀਅਤ ਵਾਲੇ ਸਿੱਖ ਮਿਸ਼ਨ ਦੇ ਕਾਰਜਾਂ ਨੂੰ ਬਾਹਰ ਕਰ ਦਿੱਤਾ ਗਿਆ, ਪਰੰਤੂ ਸਿੱਖ ਸੰਸਥਾ ਵੱਲੋਂ ਆਪਣੇ ਪੱਧਰ 'ਤੇ ਮੁੜ ਪ੍ਰਬੰਧ ਕਰਕੇ ਸਿੱਖੀ ਪ੍ਰਚਾਰ ਨੂੰ ਵਿਧੀਵਤ ਅੱਗੇ ਵਧਾਇਆ ਜਾ ਰਿਹਾ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਨੇ ਇਕ ਜ਼ੁੰਮੇਵਾਰ ਸੰਸਥਾ ਹੁੰਦਿਆਂ ਤਤਕਾਰ ਦੀ ਥਾਂ ਸਿਧਾਂਤਕ ਲੜਾਈ ਲੜੀ ਹੈ। ਉਨ੍ਹਾਂ ਕਿਹਾ ਕਿ ਗੁਰੂ ਘਰਾਂ ਦਾ ਪ੍ਰਬੰਧ ਸਰਕਾਰੀ ਕਮੇਟੀਆਂ ਪੰਥਕ

ਮਰਯਾਦਾ ਅਨੁਸਾਰ ਨਹੀਂ ਚਲਾ ਸਕਦੀਆਂ ਅਤੇ ਹੁਣ ਇਸ ਬਾਰੇ ਸਪੱਸ਼ਟ ਵੀ ਹੋ ਚੁੱਕਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਰਕਾਰਾਂ ਨਹੀਂ ਚਾਹੁੰਦੀਆਂ ਕਿ ਸਿੱਖ ਸ਼ਕਤੀ ਇਕੱਠੀ ਰਹੇ, ਇਸੇ ਕਰਕੇ ਸਾਰਾ ਜ਼ੋਰ ਸਿੱਖ ਸੰਸਥਾਵਾਂ ਨੂੰ ਤੋੜਨ ਅਤੇ ਸਿੱਖਾਂ ਨੂੰ ਵੰਡਣ ਵਿਚ ਲੱਗਾ ਹੋਇਆ ਹੈ। ਉਨ੍ਹਾਂ ਨੇ ਐਲਾਨ ਕੀਤਾ ਕਿ ਸ਼੍ਰੋਮਣੀ ਕਮੇਟੀ ਹਰਿਆਣਾ ਅੰਦਰ ਸੰਗਤਾਂ ਦੀਆਂ ਭਾਵਨਾਵਾਂ ਅਨੁਸਾਰ ਸਿੱਖੀ ਪ੍ਰਚਾਰ ਲਈ ਸਮਾਗਮਾਂ ਦਾ ਆਯੋਜਨ ਕਰਦੀ ਰਹੇਗੀ ਅਤੇ ਲੋੜ ਅਨੁਸਾਰ ਪ੍ਰਚਾਰਕ ਜਥੇ ਹਰ ਖੇਤਰ ਅੰਦਰ ਭੇਜੇ ਜਾਂਦੇ ਰਹਿਣਗੇ। ਸਮਾਗਮ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ ਨੇ ਵੀ ਸੰਬੋਧਨ ਕੀਤਾ ਅਤੇ ਰਾਗੀ, ਢਾਡੀ ਜਥਿਆਂ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਅਤੇ ਸਿੱਖ ਇਤਿਹਾਸ ਨਾਲ ਜੋੜਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਮੈਂਬਰ ਸ. ਹਰਭਜਨ ਸਿੰਘ ਮਸਾਣਾਂ, ਸ. ਸਰਵਨ ਸਿੰਘ ਕੁਲਾਰ, ਸ. ਤੇਜਿੰਦਰਪਾਲ ਸਿੰਘ ਢਿੱਲੋਂ, ਬੀਬੀ ਮਨਜੀਤ ਕੌਰ, ਸ. ਸ਼ਰਨਜੀਤ ਸਿੰਘ ਸੋਥਾ, ਸ. ਜਰਨੈਲ ਸਿੰਘ ਜ਼ਿਲ੍ਹਾ ਪ੍ਰਧਾਨ, ਸ. ਪ੍ਰਧਾਨ ਸਿੰਘ ਆਸਟ੍ਰੇਲੀਆ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸੁਪ੍ਰਿੰਟੈਂਡੈਂਟ ਸ. ਰਾਜਿੰਦਰ ਸਿੰਘ ਰੂਬੀ, ਬੀਬੀ ਸਰੋਜ ਜੀ, ਸ. ਹਰਮੇਲ ਸਿੰਘ ਸ਼ੈਣੀ, ਸ. ਅਮਰੀਕ ਸਿੰਘ ਜਨੈਤਪੁਰ, ਸ. ਗੁਰਦੀਪ ਸਿੰਘ ਭਾਨੋਖੇੜੀ, ਬਾਬਾ ਅਮਰੀਕ ਸਿੰਘ ਪਟਿਆਲਾ ਵੱਲੋਂ ਬਾਬਾ ਕੁਲਦੀਪ ਸਿੰਘ, ਬਾਬਾ ਗੁਰਮੁੱਖ ਸਿੰਘ ਅਚਿੰਤਗੜ੍ਹ, ਇੰਚਾਰਜ ਸ. ਕਰਤਾਰ ਸਿੰਘ, ਮੈਨੇਜਰ ਸ. ਗੁਰਦੀਪ ਸਿੰਘ, ਸਿੱਖ ਮਿਸ਼ਨ ਹਰਿਆਣਾ ਦੇ ਇੰਚਾਰਜ ਸ. ਬਲਦੇਵ ਸਿੰਘ ਓਗਰਾ, ਸਾਬਕਾ ਮੀਤ ਸਕੱਤਰ ਸ. ਪਰਮਜੀਤ ਸਿੰਘ ਦੁਨੀਆਮਾਜਰਾ ਆਦਿ ਹਾਜ਼ਰ ਸਨ।੨੩ ਸਤੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਮਨਾਇਆ ਗਿਆ ਭਾਈ ਲਾਲੋ ਜੀ ਦਾ ਜਨਮ ਦਿਹਾੜਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਅਨਿੰਨ ਸਿੱਖ ਕਿਰਤੀ ਭਾਈ ਲਾਲੋ ਜੀ ਦਾ ਜਨਮ ਦਿਹਾੜਾ ਮਨਾਇਆ ਗਿਆ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਜਗਰੂਪ ਸਿੰਘ ਦੇ ਜਥੇ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ। ਅਰਦਾਸ ਭਾਈ ਸੁਖਦੇਵ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ ਨੇ ਸਰਵਣ ਕਰਵਾਇਆ। ਗਿਆਨੀ ਬਲਜੀਤ ਸਿੰਘ ਨੇ ਭਾਈ ਲਾਲੋ ਜੀ ਦੇ ਜੀਵਨ ਤੇ ਘਾਲਣਾ ਸਬੰਧੀ ਚਾਨਣਾ ਪਾਉਂਦਿਆਂ ਕਿਹਾ ਕਿ ਉਨ੍ਹਾਂ ਦਾ ਜੀਵਨ ਸਮਾਜ ਲਈ ਇਕ ਸੁਚੱਜਾ ਮਾਰਗ ਦਰਸ਼ਨ ਹੈ, ਜਿਸ ਤੋਂ ਅਗਵਾਈ ਲੈ ਕੇ ਧਰਮ ਦੀ ਕਿਰਤ ਕਰਦਿਆਂ ਕਰਤਾ ਪੁਰਖ ਨਾਲ ਜੁੜਨ ਦੀ ਪ੍ਰੇਰਣਾ ਮਿਲਦੀ ਹੈ।

ਉਨ੍ਹਾਂ ਕਿਹਾ ਕਿ ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਨੇ ਭਾਈ ਲਾਲੋ ਜੀ ਨੂੰ ਬੇਹੱਦ ਸਨਮਾਨ ਦੇ ਕੇ ਮਨੁੱਖਤਾ ਨੂੰ ਸੱਚੀ ਕਿਰਤ ਕਰਨ ਦਾ ਉਪਦੇਸ਼ ਕੀਤਾ ਹੈ। ਉਨ੍ਹਾਂ ਸੰਗਤ ਨੂੰ ਭਾਈ ਲਾਲੋ ਜੀ ਦੇ ਜਨਮ ਦਿਹਾੜੇ ਦੀ ਵਧਾਈ ਦਿੰਦਿਆ ਗੁਰੂ ਸਾਹਿਬ ਵੱਲੋਂ ਬਖਸ਼ੇ ਸਿਧਾਂਤ ਕਿਰਤ ਕਰੋ, ਨਾਮ ਜਪੋ ਤੇ ਵੰਡ ਛੱਕੋ ਅਨੁਸਾਰ ਆਪਣਾ ਜੀਵਨ ਬਤੀਤ ਕਰਨ ਦੀ ਪ੍ਰੇਰਨਾ ਕੀਤੀ। ਇਸ ਮੌਕੇ ਮੈਨੇਜਰ ਸ. ਬਘੇਲ ਸਿੰਘ, ਪ੍ਰਚਾਰਕ ਭਾਈ ਤਰਸੇਮ ਸਿੰਘ ਅਤੇ ਸੰਗਤਾਂ ਹਾਜ਼ਰ ਸਨ।੨੪ ਸਤੰਬਰ

# ਗੁ: ਬਾਉਲੀ ਸਾਹਿਬ ਵਿਖੇ ਨਵੇਂ ਸ਼ੈੱਡ ਦਾ ਪ੍ਰਮੁੱਖ ਸ਼ਖਸੀਅਤਾਂ ਦੀ ਹਾਜ਼ਰੀ 'ਚ ਐਡਵੋਕੇਟ ਧਾਮੀ ਨੇ ਕੀਤਾ ਉਦਘਾਟਨ

ਅੰਮ੍ਰਿਤਸਰ- ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਗੋਇੰਦਵਾਲ ਸਾਹਿਬ ਵਿਖੇ ਸ੍ਰੀ ਦਰਬਾਰ ਸਾਹਿਬ ਤੋਂ ਚਰਨ ਗੰਗਾ ਤੱਕ ਤਿਆਰ ਕੀਤੇ ਗਏ ਨਵੇਂ ਸ਼ੈੱਡ ਦਾ ਪ੍ਰਮੁੱਖ ਸ਼ਖਸੀਅਤਾਂ ਦੀ ਹਾਜ਼ਰੀ ਵਿੱਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਉਦਘਾਟਨ ਕੀਤਾ ਗਿਆ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਇਹ ਸੇਵਾ ਬਾਬਾ ਕਸ਼ਮੀਰ ਸਿੰਘ ਭੂਰੀ ਵਾਲਿਆਂ ਨੂੰ ਸੌਂਪੀ ਗਈ ਸੀ। ਇਸ ਸੇਵਾ ਵਿੱਚ ਬੀਬੀ ਰਜਿੰਦਰ ਕੌਰ ਫਰੀਦਾਬਾਦ, ਸ. ਪਰਮੀਤ ਸਿੰਘ, ਸ. ਅਤਿੰਦਰ ਸਿੰਘ, ਬੀਬੀ ਜੈਸਲੀਨ ਕੌਰ ਅਤੇ ਸ. ਅਵਤਾਰ ਸਿੰਘ ਸ਼ਿਮਲਾ ਦੇ ਪਰਿਵਾਰ ਦਾ ਵਿਸ਼ੇਸ਼ ਯੋਗਦਾਨ ਰਿਹਾ।

ਇਸ ਮੌਕੇ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਗੁਰਦੁਆਰਾ ਸਾਹਿਬ ਵਿਖੇ ਦਰਸ਼ਨ ਕਰਨ ਆਉਂਦੀ ਸੰਗਤ ਦੀ ਸਹੂਲਤ ਲਈ ਇਸ ਸ਼ੈੱਡ ਦੀ ਸੇਵਾ ਬਾਬਾ ਕਸ਼ਮੀਰ ਸਿੰਘ ਭੂਰੀ ਵਾਲਿਆਂ ਵੱਲੋਂ ਸੰਗਤਾਂ ਦੇ ਸਹਿਯੋਗ ਨਾਲ ਕਰਵਾਈ ਗਈ ਹੈ। ਉਨ੍ਹਾ ਕਿਹਾ ਕਿ ਗੁਰੂ ਘਰ ਅੰਦਰ ਸੇਵਾ ਕਰਨ ਦਾ ਸੁਭਾਗ ਵੱਡੇ ਭਾਗਾਂ ਨਾਲ ਮਿਲਦਾ ਹੈ ਅਤੇ ਸੇਵਾ ਨਾਲ ਗੁਰੂ ਪਾਤਸ਼ਾਹ ਦੀਆਂ ਖੁਸ਼ੀਆਂ ਪ੍ਰਾਪਤ ਹੁੰਦੀਆਂ ਹਨ। ਉਨ੍ਹਾਂ ਸੇਵਾ ਵਿੱਚ ਹਿੱਸਾ ਪਾਉਣ ਵਾਲੇ ਪਰਿਵਾਰਾਂ ਨੂੰ ਇਸ ਕਾਰਜ ਲਈ ਵਧਾਈ ਵੀ ਦਿੱਤੀ। ਇਸ ਮੌਕੇ ਬਾਬਾ ਕਸ਼ਮੀਰ ਸਿੰਘ ਭੂਰੀ ਵਾਲਿਆਂ ਅਤੇ ਸੇਵਾ ਵਿੱਚ ਹਿੱਸਾ ਪਾਉਣ ਵਾਲਿਆਂ ਨੂੰ ਸਨਮਾਨਿਤ ਵੀ ਕੀਤਾ ਗਿਆ।

ਇਸ ਮੌਕੇ ਬਾਬਾ ਸੁਖਵਿੰਦਰ ਸਿੰਘ ਭੂਰੀ ਵਾਲੇ, ਸ਼੍ਰੋਮਣੀ ਕਮੇਟੀ ਮੈਂਬਰ ਸ. ਅਮਰਜੀਤ ਸਿੰਘ ਬੰਡਾਲਾ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਬਲਵਿੰਦਰ ਸਿੰਘ ਵੇਂਈ ਪੂੰਈ, ਸ. ਖੁਸ਼ਵਿੰਦਰ ਸਿੰਘ ਭਾਟੀਆ, ਬੀਬੀ ਹਰਜਿੰਦਰ ਕੌਰ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ ਸਿੰਘ ਪੰਨੂ, ਸਕੱਤਰ ਸ. ਪ੍ਰਤਾਪ ਸਿੰਘ, ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਦੇ ਮੈਨੇਜਰ ਸ. ਯੁਵਰਾਜ ਸਿੰਘ, ਭਾਈ ਗੁਰਮੁੱਖ ਸਿੰਘ ਹੈੱਡ ਗ੍ਰੰਥੀ, ਬੀਬੀ ਰਜਿੰਦਰ ਕੌਰ ਫਰੀਦਾਬਾਦ, ਸ. ਪਰਮੀਤ ਸਿੰਘ, ਸ. ਅਤਿੰਦਰ ਸਿੰਘ, ਬੀਬੀ ਜੈਸਲੀਨ ਕੌਰ, ਸ. ਅਵਤਾਰ ਸਿੰਘ ਸ਼ਿਮਲਾ, ਸ. ਰਾਮ ਸਿੰਘ ਭਿੰਡਰ ਸਾਬਕਾ ਮੀਤ ਸਕੱਤਰ, ਸ. ਇੰਦਰਬੀਰ ਸਿੰਘ ਵਾਲੀਆ ਇੰਜੀਨਅਰ, ਸ. ਅਵਤਾਰ ਸਿੰਘ ਐਡੀ:ਮੈਨੇਜਰ, ਸ. ਸਰਬਜੀਤ ਸਿੰਘ ਮੀਤ ਮੈਨੇਜਰ, ਭਾਈ ਅਮਰਜੀਤ ਸਿੰਘ, ਸ. ਸੁਖਬੀਰ ਸਿੰਘ ਮਾਹਲ, ਗੁਰਜੀਤ ਸਿੰਘ, ਭਾਈ ਨਿਹਾਲ ਸਿੰਘ ਕਥਾਵਾਚਕ, ਸ. ਕੁਲਦੀਪ ਸਿੰਘ ਔਲਖ, ਸ. ਕੁਲਦੀਪ ਸਿੰਘ ਲਹੌਰੀਆ, ਸ. ਸੁਖਵਿੰਦਰ ਸਿੰਘ, ਬਾਬਾ ਸੋਹਣ ਸਿੰਘ, ਬਾਬਾ ਗੁਰਨਾਮ ਸਿੰਘ, ਬਾਬਾ ਅਵਤਾਰ ਸਿੰਘ, ਬਾਬਾ ਨਾਜਰ ਸਿੰਘ, ਬਾਬਾ ਜਸਬੀਰ ਸਿੰਘ, ਬਾਬਾ ਨਰਿੰਦਰ ਸਿੰਘ ਆਦਿ ਹਾਜ਼ਰ ਸਨ।

# ਭਾਰਤ-ਕੈਨੇਡਾ ਮਾਮਲੇ 'ਚ ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਪਾਸ ਕੀਤਾ ਇਕ ਵਿਸ਼ੇਸ਼ ਮਤਾ

## ਕਿਹਾ: ਕਿਸੇ ਵੀ ਦੇਸ਼ ਦੀ ਸੰਸਦ ਅੰਦਰ ਪ੍ਰਧਾਨ ਮੰਤਰੀ ਦਾ ਬਿਆਨ ਆਮ ਨਹੀਂ ਸਮਝਿਆ ਜਾਂਦਾ

## ਸਿੱਖ ਅਤੇ ਪੰਜਾਬ ਵਿਰੋਧੀ ਫੈਲਾਏ ਜਾ ਰਹੇ ਨਫ਼ਰਤੀ ਕੂੜ ਪ੍ਰਚਾਰ ਦੀ ਵੀ ਕੀਤੀ ਕਰੜੀ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੱਜ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ

'ਚ ਕੈਨੇਡਾ ਦੇ ਪ੍ਰਧਾਨ ਮੰਤਰੀ ਜਸਟਿਨ ਟਰੂਡੋ ਵੱਲੋਂ ਕੈਨੇਡਾ ਦੀ ਸੰਸਦ ਅੰਦਰ ਉਥੋਂ ਦੇ ਵਸਨੀਕ ਸਿੱਖ ਸ. ਹਰਦੀਪ ਸਿੰਘ ਨਿੱਝਰ ਦੇ ਕਤਲ ਮਾਮਲੇ ਵਿਚ ਭਾਰਤੀ ਏਜੰਸੀਆਂ ਦੇ ਅਧਿਕਾਰੀਆਂ ਦਾ ਹੱਥ ਹੋਣ ਬਾਰੇ ਲਗਾਏ ਦੋਸ਼ਾਂ 'ਤੇ ਗਹਿਰੀ ਚਿੰਤਾ ਪ੍ਰਗਟ ਕੀਤੀ ਗਈ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਪ੍ਰਧਾਨਗੀ ਹੇਠ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਪਾਸ ਕੀਤੇ ਗਏ ਇਕ ਵਿਸ਼ੇਸ਼ ਮਤੇ ਵਿਚ ਕਿਹਾ ਗਿਆ ਕਿ ਕਿਸੇ ਵੀ ਦੇਸ਼ ਦੀ ਸੰਸਦ ਵਿਚ ਪ੍ਰਧਾਨ ਮੰਤਰੀ ਵੱਲੋਂ ਦਿੱਤਾ ਗਿਆ ਬਿਆਨ ਆਮ ਨਹੀਂ ਸਮਝਿਆ ਜਾਂਦਾ, ਸਗੋਂ ਦੇਸ਼ ਦੇ ਸੰਵਿਧਾਨ ਦੀ ਮਾਣ-ਮਰਯਾਦਾ ਦੇ ਦਾਇਰੇ ਵਿਚ ਤੱਥਾਂ ਅਧਾਰਿਤ ਮੰਨਿਆ ਜਾਂਦਾ ਹੈ। ਪਾਰਲੀਮੈਂਟ ਅੰਦਰ ਪ੍ਰਧਾਨ ਮੰਤਰੀ ਵੱਲੋਂ ਆਖੀ ਗਈ ਹਰ ਗੱਲ ਨੂੰ ਸਹਿਜੇ ਹੀ ਨਕਾਰਿਆ ਨਹੀਂ ਜਾ ਸਕਦਾ। ਕੈਨੇਡਾ ਦੇ ਪ੍ਰਧਾਨ ਮੰਤਰੀ ਵੱਲੋਂ ਭਾਰਤੀ ਏਜੰਸੀਆਂ 'ਤੇ ਲਗਾਏ ਦੋਸ਼ਾਂ ਦੀ ਸੱਚਾਈ ਦੋਹਾਂ ਦੇਸ਼ਾਂ ਨੂੰ ਰਾਜਨੀਤੀ ਤੋਂ ਪਰ੍ਹੇ ਜਾ ਕੇ ਇਕ ਸੁਹਿਰਦ ਪਹੁੰਚ ਰਾਹੀਂ ਲੋਕਾਂ ਸਾਹਮਣੇ ਰੱਖਣੀ ਚਾਹੀਦੀ ਹੈ। ਜੇਕਰ ਇਸ ਨੂੰ ਕੇਵਲ ਰਾਜਨੀਤੀ ਕਰਕੇ ਹੀ ਦਬਾ ਦਿੱਤਾ ਜਾਂਦਾ ਹੈ ਤਾਂ ਇਹ ਮਾਨਵੀ ਅਧਿਕਾਰਾਂ ਨਾਲ ਨਾਇਨਸਾਫੀ ਮੰਨੀ ਜਾਵੇਗੀ। ਇਸ ਸਮੁੱਚੇ ਵਰਤਾਰੇ ਵਿਚ ਮੁੱਖ ਮੀਡੀਆ ਅਤੇ ਸ਼ੋਸ਼ਲ ਮੀਡੀਆ ਮੰਚਾਂ 'ਤੇ ਸਿੱਖ ਅਤੇ ਪੰਜਾਬ ਵਿਰੋਧੀ ਫੈਲਾਏ ਜਾ ਰਹੇ ਨਫ਼ਰਤੀ ਕੂੜ ਪ੍ਰਚਾਰ ਦੀ ਵੀ ਕਰੜੀ ਨਿੰਦਾ ਕਰਦਿਆਂ ਕਿਹਾ ਗਿਆ ਹੈ ਕਿ ਮੀਡੀਆ ਦੇ ਵੱਡੇ ਹਿੱਸੇ ਵੱਲੋਂ ਜਾਣਬੁਝ ਕੇ ਭਾਰਤ ਕੈਨੇਡਾ ਮਾਮਲਾ ਕੇਵਲ ਸਿੱਖਾਂ ਦੀ ਕਿਰਦਾਰਕੁਸ਼ੀ ਕਰਨ 'ਤੇ ਹੀ ਕੇਂਦਰਿਤ ਕਰ ਦਿੱਤਾ ਗਿਆ ਹੈ। ਅੰਤ੍ਰਿੰਗ ਕਮੇਟੀ ਨੇ ਮਤੇ ਰਾਹੀਂ ਭਾਰਤ ਸਰਕਾਰ ਤੋਂ ਮੰਗ ਕੀਤੀ ਕਿ ਉਹ ਇਸ ਮਸਲੇ ਨੂੰ ਸੰਜੀਦਗੀ ਨਾਲ ਲੈ ਕੇ ਇਸ ਵਿਚ ਸਿੱਖਾਂ ਦੇ ਅਕਸ ਨੂੰ ਖਰਾਬ ਕਰਨ ਵਾਲੇ ਲੋਕਾਂ 'ਤੇ ਕਾਰਵਾਈ ਕਰੇ। ਇਹ ਵੀ ਸਪੱਸ਼ਟ ਕੀਤਾ ਗਿਆ ਕਿ ਸਿੱਖ ਕੌਮ ਹਰ ਧਰਮ ਦਾ ਸਤਿਕਾਰ ਕਰਦੀ ਹੈ ਅਤੇ ਕਿਸੇ ਨਾਲ ਵੀ ਵੈਰ-ਵਿਰੋਧ ਨਹੀਂ ਰੱਖਦੀ। ਕੁਝ ਲੋਕ ਮੌਜੂਦਾ ਸਥਿਤੀ ਨੂੰ ਕੌਮਾਂ ਵਿਚ ਵੰਡੀਆਂ ਪਾਉਣ ਲਈ ਇਕ ਹਥਿਆਰ ਵਜੋਂ ਵਰਤ ਰਹੇ ਹਨ, ਜਿਸ ਨੂੰ ਤੁਰੰਤ ਰੋਕਿਆ ਜਾਣਾ ਚਾਹੀਦਾ ਹੈ। ਅੰਤ੍ਰਿੰਗ ਕਮੇਟੀ ਨੇ ਭਾਰਤ ਸਰਕਾਰ ਨੂੰ ਕਿਹਾ ਕਿ ਉਹ ਇਸ ਗੱਲ ਵੱਲ ਗੌਰ ਕਰੇ। ਇਹ ਵੀ ਕਿਹਾ ਗਿਆ ਕਿ ਜਿਹੜੀਆਂ ਸ਼ਕਤੀਆਂ ਸਿੱਖਾਂ ਦਾ ਅਕਸ ਖਰਾਬ ਕਰ ਰਹੀਆਂ ਹਨ, ਉਨ੍ਹਾਂ ਖਿਲਾਫ ਕਾਰਵਾਈ ਕੀਤੀ ਜਾਵੇ ਅਤੇ ਇਸ ਦੇ ਨਾਲ ਹੀ ਸਿੱਖਾਂ ਅੰਦਰ ਪਨਪ ਰਹੀ ਬੇਵਿਸ਼ਵਾਸੀ ਨੂੰ ਖ਼ਤਮ ਕਰਨ ਵਾਸਤੇ ਵੀ ਢੁੱਕਵੇਂ ਕਦਮ ਚੁੱਕੇ ਜਾਣ।

ਇਸ ਵਿਸ਼ੇਸ਼ ਮਤੇ ਤੋਂ ਇਲਾਵਾ ਅੰਤ੍ਰਿੰਗ ਕਮੇਟੀ ਵੱਲੋਂ ਕਈ ਹੋਰ ਫੈਸਲੇ ਲੈਣ ਦੇ ਨਾਲ-ਨਾਲ ਵੱਖ-ਵੱਖ ਵਿਭਾਗਾਂ ਦੇ ਮਾਮਲੇ ਵੀ ਵਿਚਾਰੇ ਗਏ। ਇਕ ਮਤੇ ਵਿਚ ਜੂਨ ੧੯੮੪ 'ਚ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਹੋਏ ਫ਼ੌਜੀ ਹਮਲੇ ਸਮੇਂ ਜੋਧਪੁਰ ਜੇਲ੍ਹ ਵਿਚ ਨਜ਼ਰਬੰਦ ਰਹੇ ਸਿੰਘਾਂ ਦੇ ਕੇਸਾਂ ਦੀ ਪੈਰਵਾਈ ਕਰਨ ਵਾਲੇ ਵਕੀਲਾਂ ਦੇ ਨਾਲ-ਨਾਲ ਇਸ ਵਿਚ ਸਹਾਇਤਾ ਕਰਨ ਵਾਲਿਆਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਵਿਸ਼ੇਸ਼ ਤੌਰ 'ਤੇ ਸਨਮਾਨਿਤ ਕਰਨ ਦਾ ਫੈਸਲਾ ਲਿਆ ਗਿਆ। ਇਸ ਦੇ ਨਾਲ ਹੀ ਨੋਇਡਾ ਉਤਰਪ੍ਰਦੇਸ਼ ਦੇ ਵਸਨੀਕ ਕਾਕਾ ਸਿਦਕਦੀਪ ਸਿੰਘ ਜਿਸ ਦੇ ਸਭ ਤੋਂ ਲੰਮੇ ਕੇਸ ਹੋਣ ਕਾਰਨ ਉਸ ਦਾ ਨਾਮ ਗਿੰਨੀਜ਼ ਬੁੱਕ ਆਫ਼ ਵਰਲਡ ਵਿਚ ਦਰਜ਼ ਹੋਣ 'ਤੇ ਉਸ ਨੂੰ ਵੀ ਸਨਮਾਨਿਤ ਕਰਨ ਦਾ ਵੀ ਫੈਸਲਾ ਕੀਤਾ ਗਿਆ ਹੈ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਗੁਰਿੰਦਰ

ਕੌਰ ਭੋਲੂਵਾਲਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ ਤੇ ਸ. ਮਲਕੀਤ ਸਿੰਘ ਚੰਗਾਲ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਸ. ਪਰਮਜੀਤ ਸਿੰਘ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਅਜ਼ਾਦਦੀਪ ਸਿੰਘ, ਸ. ਤਰਸੇਮ ਸਿੰਘ, ਸ. ਗੁਰਮੇਜ ਸਿੰਘ, ਐਕਸੀਅਨ ਸ. ਜਤਿੰਦਰਪਾਲ ਸਿੰਘ ਆਦਿ ਹਾਜ਼ਰ ਸਨ।੨੫ ਸਤੰਬਰ

## ਸ਼੍ਰੋਮਣੀ ਕਮੇਟੀ ਵੱਲੋਂ ਗਠਤ ਅੰਤਰਰਾਸ਼ਟਰੀ ਸਿੱਖ ਸਲਾਹਕਾਰ ਬੋਰਡ ਦੀ ਹੋਈ ਇਕੱਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗਠਤ ਕੀਤੇ ਗਏ ਅੰਤਰਰਾਸ਼ਟਰੀ ਸਿੱਖ ਸਲਾਹਕਾਰ ਬੋਰਡ ਦੀ ਇਕੱਤਰਤਾ ਅੱਜ ਡਿਜ਼ੀਟਲ ਮਾਧਿਅਮ ਰਾਹੀਂ ਹੋਈ, ਜਿਸ ਵਿਚ ਵੱਖ-ਵੱਖ ਦੇਸ਼ਾਂ ਦੇ ਪ੍ਰਤੀਨਿਧਾਂ ਨੇ ਸ਼ਮੂਲੀਅਤ ਕੀਤੀ। ਮੀਟਿੰਗ ਦੀ ਅਗਵਾਈ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤੀ, ਜਦਕਿ ਇਸ ਵਿਚ ਸ਼ਾਮਲ ਹੋਣ ਵਾਲਿਆਂ ਵਿਚ ਭਾਈ ਮਹਿੰਦਰ ਸਿੰਘ ਮੁਖੀ ਗੁਰੂ ਨਾਨਕ ਨਿਸ਼ਕਾਮ ਸੇਵਾ ਜਥਾ ਯੂਕੇ, ਬੀਬੀ ਇੰਦਰਜੀਤ ਕੌਰ ਸਿੱਖ ਧਰਮਾ ਇੰਟਰਨੈਸ਼ਨਲ ਅਮਰੀਕਾ, ਸ. ਗੁਰਮੀਤ ਸਿੰਘ ਰੰਧਾਵਾ ਯੂਕੇ, ਡਾ. ਕਵਲਜੀਤ ਕੌਰ ਯੂਕੇ, ਸ. ਰਾਜਬੀਰ ਸਿੰਘ ਕੈਨੇਡਾ, ਡਾ. ਗੁਰਚਰਨਜੀਤ ਸਿੰਘ ਲਾਂਬਾ ਅਮਰੀਕਾ, ਭਾਈ ਗੁਰਬਖ਼ਸ਼ ਸਿੰਘ ਗੁਲਸ਼ਨ ਯੂਕੇ ਆਦਿ ਮੌਜੂਦ ਸਨ। ਇਕੱਤਰਤਾ ਦੌਰਾਨ ਸਿੱਖ ਧਰਮ ਦੇ ਵਿਸ਼ਵੀ ਸਰੋਕਾਰਾਂ ਨੂੰ ਉਭਾਰਿਆ ਗਿਆ ਅਤੇ ਵੱਖ-ਵੱਖ ਦੇਸ਼ਾਂ ਵਿਚ ਸਿੱਖਾਂ ਦੀ ਸਮੱਸਿਆਵਾਂ ਬਾਰੇ ਵਿਚਾਰ-ਚਰਚਾ ਹੋਈ।

ਬੁਲਾਰਿਆਂ ਨੇ ਸਮੁੱਚੇ ਵਿਸ਼ਵ ਦੇ ਸਿੱਖਾਂ ਨੂੰ ਸੰਗਠਤ ਕਰਨ ਲਈ ਵਿਸ਼ੇਸ਼ ਯਤਨਾਂ ਦੀ ਲੋੜ 'ਤੇ ਜ਼ੋਰ ਦਿੱਤਾ। ਇਕੱਤਰਤਾ ਦੌਰਾਨ ਇਹ ਵਿਚਾਰ ਉਭਰਿਆ ਕਿ ਦੁਨੀਆਂ ਅੰਦਰ ਸਥਿਤ ਹਰ ਗੁਰਦੁਆਰਾ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਨਾਲ ਜੁੜਿਆ ਹੋਵੇ ਅਤੇ ਅੱਜ ਦੇ ਵਿਸ਼ਵੀ ਪ੍ਰਸੰਗ ਵਿਚ ਸਿੱਖਾਂ ਦੀ ਲੋੜਾਂ, ਸਮੱਸਿਆਵਾਂ ਅਤੇ ਕਾਰਜਾਂ ਲਈ ਇਕ ਏਜੰਡਾ ਤਿਆਰ ਕੀਤਾ ਜਾਵੇ। ਇਸ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਸਮੁੱਚੇ ਇਤਿਹਾਸ ਨੂੰ ਛਾਪਣ ਅਤੇ ਅਤੀਤ ਵਿਚ ਲਏ ਗਏ ਫੈਸਲਿਆਂ, ਮਤਿਆਂ ਅਤੇ ਅਹਿਮ ਕੌਮੀ ਕੇਸਾਂ ਦੀ ਕਾਰਵਾਈ ਅਤੇ ਪੈਰਵਾਈ ਨੂੰ ਸੰਗਤ ਵਿਚ ਪ੍ਰਚਾਰਨ ਲਈ ਯਤਨ ਕਰਨ ਦੀ ਵੀ ਗੱਲ ਆਖੀ ਗਈ। ਇਸ ਦੇ ਨਾਲ ਹੀ ਸਿੱਖ ਰਹਿਤ ਮਰਯਾਦਾ ਨੂੰ ਹਰ ਗੁਰੂ ਘਰ ਤਕ ਪ੍ਰਚਾਰਨ ਅਤੇ ਵਿਸ਼ਵ ਪੱਧਰ 'ਤੇ ਸਿੱਖ ਪਛਾਣ ਦੇ ਮਾਮਲੇ ਨੂੰ ਉਠਾਇਆ ਗਿਆ।

ਇਕੱਤਰਤਾ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਾਰੇ ਬੁਲਾਰਿਆਂ ਦਾ ਧੰਨਵਾਦ ਕਰਦਿਆਂ ਕਿਹਾ ਕਿ ਇਹ ਮੁੱਲਵਾਨ ਸੁਝਾਅ ਲਾਗੂ ਕਰਨ ਲਈ ਕਾਰਵਾਈ ਕੀਤੀ ਜਾਵੇਗੀ। ਉਨ੍ਹਾਂ ਦੱਸਿਆ ਕਿ ਆਏ ਸੁਝਾਵਾਂ ਵਿੱਚੋਂ ਸ਼੍ਰੋਮਣੀ ਕਮੇਟੀ ਦੇ ਇਤਿਹਾਸ ਅਤੇ ਮਤਿਆਂ ਨੂੰ ਛਾਪਣ ਦਾ ਕਾਰਜ ਪਹਿਲਾਂ ਤੋਂ ਹੀ ਕੀਤਾ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਅੰਤਰਰਾਸ਼ਟਰੀ ਸਿੱਖ ਸਲਾਹਕਾਰ ਬੋਰਡ ਸਿੱਖਾਂ ਦੇ ਵਿਸ਼ਵੀ ਮਾਮਲਿਆਂ ਨੂੰ ਲੈ ਕੇ ਗਠਤ ਕੀਤਾ ਗਿਆ ਹੈ, ਜਿਸ ਦੀਆਂ ਭਵਿੱਖ ਵਿਚ ਇਕੱਤਰਤਾਵਾਂ ਲਗਾਤਾਰ ਜਾਰੀ ਰੱਖੀਆਂ ਜਾਣਗੀਆਂ ਅਤੇ ਮਿਲੇ ਸੁਝਾਵਾਂ 'ਤੇ ਗੌਰ ਕੀਤਾ ਜਾਵੇਗਾ। ਇਸ ਮੌਕੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਅੰਤਰਰਾਸ਼ਟਰੀ ਸਿੱਖ ਸਲਾਹਕਾਰ ਬੋਰਡ ਦੇ ਕੋਆਰਡੀਨੇਟਰ ਸ. ਜਸਵਿੰਦਰ ਸਿੰਘ ਜੱਸੀ ਮੀਤ ਸਕੱਤਰ, ਸ. ਸ਼ਾਹਬਾਜ਼ ਸਿੰਘ ਆਦਿ ਹਾਜ਼ਰ ਸਨ।੨੫ ਸਤੰਬਰ

# 'ਅਕਾਲੀ ਲਹਿਰ ਅਤੇ ਜੈਤੋ ਦਾ ਮੋਰਚਾ' ਪੁਸਤਕ ਐਡਵੋਕੇਟ ਧਾਮੀ ਨੇ ਕੀਤੀ ਜਾਰੀ

## ਸ਼੍ਰੋਮਣੀ ਕਮੇਟੀ ਨੇ 1974 'ਚ ਛਾਪੀ ਸੀ ਇਹ ਅਹਿਮ ਪੁਸਤਕ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਜੈਤੋ ਦੇ ਮੋਰਚੇ ਨਾਲ ਸਬੰਧਤ ਇਕ ਅਹਿਮ ਪੁਸਤਕ ਨੂੰ ਮੁੜ ਪ੍ਰਕਾਸ਼ਤ ਕੀਤਾ ਗਿਆ ਹੈ। ਪ੍ਰਸਿੱਧ ਇਤਿਹਾਸਕ ਸ. ਸ਼ਮਸ਼ੇਰ ਸਿੰਘ ਅਸ਼ੋਕ ਦੀ ਇਹ ਪੁਸਤਕ 'ਅਕਾਲੀ ਲਹਿਰ ਤੇ ਜੈਤੋ ਦਾ ਮੋਰਚਾ' ਸ਼੍ਰੋਮਣੀ ਕਮੇਟੀ ਨੇ ੧੯੭੪ ਈ. ਵਿਚ ਛਾਪੀ ਸੀ, ਜਿਸ ਦਾ ਦੂਸਰਾ ਐਡੀਸ਼ਨ ਧਰਮ ਪ੍ਰਚਾਰ ਕਮੇਟੀ ਵੱਲੋਂ ਜੈਤੋ ਦੇ ਮੋਰਚੇ ਦੀ ੧੦੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਕਰਕੇ ਛਾਪਿਆ ਗਿਆ ਹੈ। ਅੱਜ ਇਹ ਪੁਸਤਕ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਹੋਰ ਅਹੁਦੇਦਾਰਾਂ ਅਤੇ ਅੰਤ੍ਰਿੰਗ ਮੈਂਬਰਾਂ ਦੀ ਮੌਜੂਦਗੀ ਵਿਚ ਜਾਰੀ ਕੀਤੀ। ਐਡਵੋਕੇਟ ਧਾਮੀ ਨੇ ਇਸ ਮੌਕੇ ਆਖਿਆ ਕਿ ਇਤਿਹਾਸ ਦੀਆਂ ਮੁੱਲਵਾਨ ਪੁਸਤਕਾਂ ਨੂੰ ਮੁੜ ਪ੍ਰਕਾਸ਼ਤ ਕਰਕੇ ਪਾਠਕਾਂ ਤੱਕ ਪਹੁੰਚਾਉਣ ਦੇ ਯਤਨ ਲਗਾਤਾਰ ਜਾਰੀ ਰੱਖੇ ਜਾਣਗੇ। ਉਨ੍ਹਾਂ ਕਿਹਾ ਕਿ ਜੈਤੋ ਦੇ ਮੋਰਚੇ ਦੀ ਇਹ ਪੁਸਤਕ ਜਿਥੇ ਅਕਾਲੀ ਲਹਿਰ ਦੇ ਕੁਰਬਾਨੀਆਂ ਭਰੇ ਇਤਿਹਾਸ ਨੂੰ ਰੂਪਮਾਨ ਕਰਦੀ ਹੈ, ਉਥੇ ਹੀ ਜੈਤੋ ਦੇ ਮੋਰਚੇ ਤੋਂ ਇਲਾਵਾ ਹੋਰ ਮੋਰਚਿਆਂ ਬਾਰੇ ਵੀ ਜਾਣਕਾਰੀ ਦਿੰਦੀ ਹੈ। ਇਸ ਵਿਚ ਜੈਤੋ ਦੇ ਮੋਰਚੇ ਦੇ ਸ਼ਹੀਦਾਂ ਦਾ ਮੁਕੰਮਲ ਵੇਰਵਾ ਵੀ ਦਰਜ਼ ਹੈ। ਸਰਲ ਭਾਸ਼ਾ ਵਿਚ ਲਿਖੀ ਗਈ ਇਹ ਪੁਸਤਕ ਸਿੱਖ ਸੰਗਰਾਮ ਦੀ ਗਾਥਾ ਨੂੰ ਬਾਖੂਬੀ ਪੇਸ਼ ਕਰਦੀ ਹੈ, ਜਿਸ ਤੋਂ ਪਾਠਕਾਂ ਨੂੰ ਆਪਣੇ ਕੌਮੀ ਨਾਇਕਾਂ ਅਤੇ ਯੋਧਿਆਂ ਦੇ ਜੀਵਨ ਦੀ ਘਾਲਣਾ ਬਾਰੇ ਜਾਣਕਾਰੀ ਮਿਲੇਗੀ।

ਪੁਸਤਕ ਜਾਰੀ ਕਰਨ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ ਤੇ ਸ. ਮਲਕੀਤ ਸਿੰਘ ਚੰਗਾਲ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ, ਲਿਟਰੇਚਰ ਵਿਭਾਗ ਦੇ ਇੰਚਾਰਜ ਸ. ਗੁਰਮੀਤ ਸਿੰਘ ਮੁਕਤਸਰੀ ਆਦਿ ਹਾਜ਼ਰ ਸਨ।੨੫ ਸਤੰਬਰ

# ਸ਼੍ਰੋਮਣੀ ਕਮੇਟੀ ਮੈਂਬਰ ਸ. ਸਰਵਣ ਸਿੰਘ ਕੁਲਾਰ ਦੇ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

## ਸ਼੍ਰੋਮਣੀ ਕਮੇਟੀ ਵੱਲੋਂ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸ਼ੋਕ ਸਭਾ ਕਰਕੇ ਦਿੱਤੀ ਸ਼ਰਧਾਜਲੀ, ਦਫ਼ਤਰ ਰਹੇ ਬੰਦ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰ ਸ. ਸਰਵਣ ਸਿੰਘ ਕੁਲਾਰ ਦੇ ਅਕਾਲ ਚਲਾਣਾ ਕਰ ਜਾਣ 'ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗਹਿਰੇ ਦੁੱਖ

ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਸਰਵਣ ਸਿੰਘ ਕੁਲਾਰ ਖਾਲਸਾ ਪੰਥ ਨੂੰ ਸਮਰਪਿਤ ਸ਼ਖ਼ਸੀਅਤ ਸਨ, ਜਿਨ੍ਹਾਂ ਨੇ ਹਮੇਸ਼ਾ ਹੀ ਪੰਥਕ ਸਰੋਕਾਰਾਂ ਦੀ ਗੱਲ ਕੀਤੀ। ਉਨ੍ਹਾਂ ਨੇ ਸ਼੍ਰੋਮਣੀ ਕਮੇਟੀ ਦੇ ਪ੍ਰਬੰਧਕੀ ਕਾਰਜਾਂ ਵਿਚ ਵੀ ਅਹਿਮ ਭੂਮਿਕਾ ਨਿਭਾਈ ਅਤੇ ਸੰਸਥਾ ਦੀ ਚੜ੍ਹਦੀ ਕਲਾ ਲਈ ਹਮੇਸ਼ਾ ਸੇਧਮਈ ਸਲਾਹ ਦਿੰਦੇ ਸਨ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸ. ਸਰਵਣ ਸਿੰਘ ਕੁਲਾਰ ਨਮਿਤ ਸ਼ੋਕ ਸਭਾ ਕਰਕੇ ਵਿਛੜੀ ਰੂਹ ਨੂੰ ਸ਼ਰਧਾਂਜਲੀ ਭੇਟ ਕੀਤੀ ਗਈ। ਇਸ ਮੌਕੇ ਮੂਲ ਮੰਤਰ ਅਤੇ ਗੁਰ-ਮੰਤਰ ਦੇ ਜਾਪ ਕਰਕੇ ਅਰਦਾਸ ਕੀਤੀ ਗਈ। ਸ਼ੋਕ ਸਭਾ ਮੌਕੇ ਪੁੱਜੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ. ਸਰਵਣ ਸਿੰਘ ਕੁਲਾਰ ਦੀਆਂ ਪੰਥਕ ਸੇਵਾਵਾਂ ਨੂੰ ਯਾਦ ਕਰਦਿਆਂ ਉਨ੍ਹਾਂ ਦੇ ਚਲਾਣੇ ਨੂੰ ਵੱਡਾ ਪੰਥਕ ਘਾਟਾ ਕਰਾਰ ਦਿੱਤਾ। ਉਨ੍ਹਾਂ ਕਿਹਾ ਕਿ ਸ. ਕੁਲਾਰ ਤਿਆਗੀ ਸੁਭਾਅ ਰੱਖਣ ਵਾਲੇ ਨੇਕਦਿਲ ਇਨਸਾਨ ਸਨ, ਜਿਨ੍ਹਾਂ ਦੇ ਅਕਾਲ ਚਲਾਣੇ ਨਾਲ ਸੰਸਥਾ ਅਤੇ ਪਰਿਵਾਰ ਨੂੰ ਵੱਡਾ ਘਾਟਾ ਪਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸ. ਸਰਵਣ ਸਿੰਘ ਕੁਲਾਰ ਦੀਆਂ ਪੰਥ ਪ੍ਰਸਤੀ ਨਾਲ ਨਿਭਾਈਆਂ ਸੇਵਾਵਾਂ ਨੂੰ ਸਦਾ ਯਾਦ ਰੱਖਿਆ ਜਾਵੇਗਾ। ਇਸੇ ਦੌਰਾਨ ਸੋਗ ਵਜੋਂ ਸ਼੍ਰੋਮਣੀ ਕਮੇਟੀ ਦੇ ਦਫ਼ਤਰ ਅਤੇ ਵਿਦਿਅਕ ਅਦਾਰੇ ਬੰਦ ਰੱਖੇ ਗਏ।

ਸ. ਸਰਵਣ ਸਿੰਘ ਕੁਲਾਰ ਦੇ ਚਲਾਣੇ 'ਤੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਸਮੇਤ ਵੱਖ-ਵੱਖ ਸ਼੍ਰੋਮਣੀ ਕਮੇਟੀ ਮੈਂਬਰਾਂ ਅਤੇ ਅਧਿਕਾਰੀਆਂ ਨੇ ਵੀ ਅਫ਼ਸੋਸ ਪ੍ਰਗਟ ਕੀਤਾ ਹੈ।

ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸ. ਸਰਵਣ ਸਿੰਘ ਕੁਲਾਰ ਨੂੰ ਸ਼ਰਧਾਂਜਲੀ ਭੇਟ ਕਰਨ ਲਈ ਕੀਤੀ ਸ਼ੋਕ ਸਭਾ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਬੀਬੀ ਕੁਲਦੀਪ ਕੌਰ ਟੌਹੜਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਸ. ਗੁਰਚਰਨ ਸਿੰਘ ਕੁਹਾਲਾ, ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ ਤਲਵੰਡੀ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਹਾਜ਼ਰ ਸਨ।੨੨ ਸਤੰਬਰ

# ਸ਼੍ਰੋਮਣੀ ਕਮੇਟੀ ਦੇ ਸੇਵਾਮੁਕਤ ਹੋਏ ਅਧਿਕਾਰੀ ਤੇ ਕਰਮਚਾਰੀ ਸਨਮਾਨਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਤੋਂ ਸੇਵਾ ਮੁਕਤ ਹੋਏ ਵਧੀਕ ਸਕੱਤਰ ਸ. ਸਿਮਰਜੀਤ ਸਿੰਘ, ਖਜਾਨਚੀ ਸ. ਮੁਖਤਾਰ ਸਿੰਘ ਕੁਹਾੜਕਾ, ਗੁਰਦੁਆਰਾ ਇੰਸਪੈਕਟਰ ਸ. ਗੁਰਚਰਨ ਸਿੰਘ ਤੇ ਸ. ਲਖਵਿੰਦਰ ਸਿੰਘ ਨੂੰ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਵੱਲੋਂ ਸਨਮਾਨਿਤ ਕੀਤਾ ਗਿਆ। ਇਨ੍ਹਾਂ ਨੂੰ ਸੇਵਾ ਮੁਕਤ ਹੋਣ 'ਤੇ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ ਤੇ ਹੋਰ ਅਧਿਕਾਰੀਆਂ ਨੇ ਗੁਰੂ ਬਖਸ਼ਿਸ਼ ਸਿਰੋਪਾਓ, ਸ੍ਰੀ ਸਾਹਿਬ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਮਾਡਲ ਦੇ ਕੇ ਸਨਮਾਨਤ ਕੀਤਾ। ਇਸ ਮੌਕੇ ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰੀਆ ਨੇ ਸੇਵਾ ਮੁਕਤ ਹੋਏ ਮੁਲਾਜ਼ਮਾਂ ਦੇ ਕੰਮ ਦੀ ਸ਼ਲਾਘਾ

ਕਰਦਿਆਂ ਕਿਹਾ ਕਿ ਇਨ੍ਹਾਂ ਨੇ ਆਪਣੇ ਜ਼ੁੰਮੇ ਲੱਗੀ ਡਿਊਟੀ ਪੂਰੀ ਤਨਦੇਹੀ ਨਾਲ ਨਿਭਾਈ ਹੈ ਅਤੇ ਆਸ ਕਰਦੇ ਹਾਂ ਕਿ ਭਵਿੱਖ ਵਿਚ ਵੀ ਸਿੱਖ ਸੰਸਥਾ ਦੀਆਂ ਗਤੀਵਿਧੀਆਂ ਨੂੰ ਸੰਗਤਾਂ ਤੱਕ ਪਹੁੰਚਾਉਣ ਲਈ ਨਿਸ਼ਕਾਮ ਭਾਵਨਾ ਨਾਲ ਸੇਵਾ ਨਿਭਾਉਣਗੇ। ਇਸ ਮੌਕੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਨੇ ਵੀ ਸੇਵਾਮੁਕਤ ਹੋਏ ਅਧਿਕਾਰੀਆਂ ਅਤੇ ਕਰਮਚਾਰੀਆਂ ਦੇ ਕੰਮ ਦੀ ਸ਼ਲਾਘਾ ਕਰਦਿਆਂ ਉਨ੍ਹਾਂ ਦੇ ਚੰਗੇਰੇ ਭਵਿੱਖ ਲਈ ਅਰਦਾਸ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਿਜੈ ਸਿੰਘ, ਸ. ਗੁਰਮੀਤ ਸਿੰਘ ਬੁੱਟਰ, ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਪ੍ਰੋ. ਸੁਖਦੇਵ ਸਿੰਘ, ਸ. ਪਰਮਜੀਤ ਸਿੰਘ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਸ. ਰਾਜਿੰਦਰ ਸਿੰਘ ਰੂਬੀ ਅਟਾਰੀ, ਸ. ਸੁਰਿੰਦਰ ਸਿੰਘ ਕਿਸ਼ਨਪੁਰਾ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਸ. ਸਤਿੰਦਰ ਸਿੰਘ ਆਦਿ ਮੌਜੂਦ ਸਨ।੩੦ ਸਤੰਬਰ

## ਸ਼੍ਰੋਮਣੀ ਕਮੇਟੀ ਵੱਲੋਂ ਸਿੰਘ ਸਭਾ ਲਹਿਰ ਦੀ ਸਥਾਪਨਾ ਦੀ 150 ਸਾਲਾ ਸ਼ਤਾਬਦੀ ਸਬੰਧੀ 2 ਰੋਜ਼ਾ ਸਮਾਗਮਾਂ ਦੀ ਸ਼ੁਰੂਆਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਗੁਰੂ ਸਿੰਘ ਸਭਾ ਲਹਿਰ ਦੀ ਸਥਾਪਨਾ ਦੀ ੧੫੦ ਸਾਲਾ ਸ਼ਤਾਬਦੀ ਸਬੰਧੀ ਦੋ ਦਿਨਾਂ ਸਮਾਗਮਾਂ ਦੀ ਅੱਜ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਵਿਸ਼ੇਸ਼ ਗੁਰਮਤਿ ਸਮਾਗਮ ਰਾਹੀਂ ਸ਼ੁਰੂਆਤ ਕੀਤੀ ਗਈ। ਸ਼ੁਰੂਆਤੀ ਸਮਾਗਮ ਸਮੇਂ ਜਿਥੇ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਭਿੱਟੇਵੱਡ ਨੇ ਹਾਜ਼ਰੀ ਭਰੀ, ਉਥੇ ਹੀ ਵੱਖ-ਵੱਖ ਸਕੂਲਾਂ ਦੇ ਵੱਡੀ ਗਿਣਤੀ ਵਿਚ ਵਿਦਿਆਰਥੀਆਂ ਨੇ ਵੀ ਸ਼ਮੂਲੀਅਤ ਕੀਤੀ। ਸਮਾਗਮ 'ਚ ਸ਼ਹੀਦ ਸਿੱਖ ਮਿਸ਼ਨਰੀ ਕਾਲਜ ਦੇ ਵਿਦਿਆਰਥੀਆਂ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਵੱਖ-ਵੱਖ ਸਕੂਲਾਂ ਦੇ ਬੱਚਿਆਂ ਵੱਲੋਂ ਗੁਰਬਾਣੀ ਕੀਰਤਨ, ਭਾਸ਼ਣ, ਕਵਿਤਾ ਅਤੇ ਕਵੀਸ਼ਰੀ ਰਾਹੀਂ ਸਿੱਖ ਇਤਿਹਾਸ ਦੀ ਗੌਰਵਮਈ ਗਾਥਾ ਨੂੰ ਬਿਆਨ ਕੀਤਾ।

ਇਸੇ ਦੌਰਾਨ ਜਾਣਕਾਰੀ ਦਿੰਦਿਆਂ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਦੱਸਿਆ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਗੁਰੂ ਸਿੰਘ ਸਭਾ ਲਹਿਰ ਦੀ ਸਥਾਪਨਾ ਦੀ ੧੫੦ ਸਾਲਾ ਸ਼ਤਾਬਦੀ ਖ਼ਾਲਸਈ ਪ੍ਰੰਪਰਾਵਾਂ ਅਤੇ ਪੰਥਕ ਜਾਹੋ-ਜਲਾਲ ਨਾਲ ਮਨਾਈ ਜਾ ਰਹੀ ਹੈ। ਇਸ ਸਬੰਧ ਵਿਚ ੧ ਅਕਤੂਬਰ ਨੂੰ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ਼ਤਾਬਦੀ ਮੌਕੇ ਮੁੱਖ ਸਮਾਗਮ ਹੋਵੇਗਾ। ਸਮਾਗਮ ਵਿਚ ਜਿਥੇ ਤਖ਼ਤ ਸਾਹਿਬਾਨ ਦੇ ਜਥੇਦਾਰ ਸਾਹਿਬਾਨ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸਿੰਘ ਸਾਹਿਬਾਨ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਸਿੱਖ ਜਥੇਬੰਦੀਆਂ, ਸੰਪ੍ਰਦਾਵਾਂ, ਨਿਹੰਗ ਸਿੰਘ ਜਥੇਬੰਦੀਆਂ ਵਿਸ਼ੇਸ਼ ਤੌਰ 'ਤੇ ਸ਼ਿਰਕਤ ਕਰਨਗੀਆਂ। ਇਸ ਮੌਕੇ ਪੰਥ ਪ੍ਰਸਿੱਧ ਰਾਗੀ, ਢਾਡੀ, ਕਵੀਸ਼ਰ ਜਥੇ ਸੰਗਤਾਂ ਨੂੰ ਸ੍ਰੀ ਗੁਰੂ ਸਿੰਘ ਸਾਹਿਬ ਲਹਿਰ ਦੇ ਗੌਰਵਮਈ ਇਤਿਹਾਸ ਤੋਂ ਜਾਣੂ ਕਰਵਾਉਣਗੇ। ਉਨ੍ਹਾਂ ਦੱਸਿਆ ਕਿ ਇਸ ਮੌਕੇ ਇਹਿਤਾਸ ਨੂੰ ਬਿਆਨ ਕਰਦੀ ਚਿੱਤਰਪ੍ਰਦਰਸ਼ਨੀ ਵੀ ਲਗਾਈ ਗਈ ਹੈ, ਜੋ ਸਮਾਗਮ ਦੀ ਸਮਾਪਤੀ ਤੱਕ ਜਾਰੀ ਰਹੇਗੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਿਜੈ ਸਿੰਘ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸੁਪ੍ਰਿੰਟੈਂਡੈਂਟ ਸ. ਰਾਜਿੰਦਰ ਸਿੰਘ ਰੂਬੀ, ਇੰਚਾਰਜ ਸ. ਬਲਦੇਵ ਸਿੰਘ, ਸ. ਕਰਤਾਰ ਸਿੰਘ, ਹੈੱਡ ਪ੍ਰਚਾਰਕ ਭਾਈ ਜਸਦੇਵ ਸਿੰਘ, ਸ਼ਹੀਦ ਸਿੱਖ ਮਿਸ਼ਨਰੀ ਕਾਲਜ ਦੇ ਪ੍ਰਿੰਸੀਪਲ ਬੀਬੀ ਮਨਜੀਤ ਕੌਰ, ਪ੍ਰਿੰਸੀਪਲ ਸ. ਕੁਲਵਿੰਦਰ ਸਿੰਘ, ਪ੍ਰਿੰਸੀਪਲ ਸ. ਤਰਨਜੀਤ ਸਿੰਘ ਸਮੇਤ ਵੱਖ-ਵੱਖ ਸਕੂਲਾਂ ਦੇ ਪ੍ਰਿੰਸੀਪਲ ਹਾਜ਼ਰ ਸਨ।੩੦ ਸਤੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਸਿੰਘ ਸਭਾ ਲਹਿਰ ਦੇ 150 ਸਾਲਾ ਸਥਾਪਨਾ ਦਿਹਾੜੇ ਮੌਕੇ ਵਿਸ਼ਾਲ ਸਮਾਗਮ

## ਕੌਮੀ ਚੁਣੌਤੀਆਂ ਦੇ ਮੁਕਾਬਲੇ ਲਈ ਹਰ ਸਿੱਖ ਨੂੰ ਪ੍ਰਚਾਰਕ ਬਣ ਕੇ ਵਿਚਰਨਾ ਪਵੇਗਾ- ਜਥੇਦਾਰ ਗਿਆਨੀ ਰਘਬੀਰ ਸਿੰਘ

## ਗੁਰੂ ਸਾਹਿਬਾਨ ਦੇ ਸਮੇਂ ਤੋਂ ਹੀ ਸਿੱਖੀ ਦੇ ਮਨੁੱਖਤਾਵਾਦੀ ਸਿਧਾਂਤ ਹਾਕਮ ਸਰਕਾਰਾਂ ਨੂੰ ਰੜਕਦੇ ਰਹੇ- ਐਡਵੋਕੇਟ ਧਾਮੀ

## ਭਾਈ ਗਰੇਵਾਲ, ਜਥੇਦਾਰ ਰਣੀਕੇ, ਬਾਬਾ ਅਵਤਾਰ ਸਿੰਘ, ਬਾਬਾ ਸੇਵਾ ਸਿੰਘ, ਗਿਆਨੀ ਗੁਰਮਿੰਦਰ ਸਿੰਘ ਤੇ ਪ੍ਰੋ. ਸ਼ਾਮ ਸਿੰਘ ਨੇ ਵੀ ਕੀਤਾ ਸੰਬੋਧਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਗੁਰੂ ਸਿੰਘ ਸਭਾ ਲਹਿਰ ਦਾ ੧੫੦ ਸਾਲਾ ਸਥਾਪਨਾ ਦਿਹਾੜਾ ਅੱਜ ਇਥੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਇਕ ਵਿਸ਼ਾਲ ਗੁਰਮਤਿ ਸਮਾਗਮ ਕਰਕੇ ਮਨਾਇਆ ਗਿਆ। ਇਸ ਸ਼ਤਾਬਦੀ ਸਮਾਗਮ ਮੌਕੇ ਵੱਡੀ ਗਿਣਤੀ 'ਚ ਸਿੱਖ ਪੰਥ ਦੀ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ, ਜਿਨ੍ਹਾਂ ਨੇ ਸਿੰਘ ਸਭਾ ਲਹਿਰ ਦੇ ਇਤਿਹਾਸ ਅਤੇ ਯੋਗਦਾਨ ਦੀ ਰੌਸ਼ਨੀ 'ਚ ਸਿੱਖ ਕੌਮ ਨੂੰ ਦਰਪੇਸ਼ ਮੌਜੂਦਾ ਚੁਣੌਤੀਆਂ ਦਾ ਇਕਜੁਟਤਾ ਨਾਲ ਮੁਕਾਬਲਾ ਕਰਨ ਲਈ ਕਿਹਾ। ਬੁਲਾਰਿਆਂ ਨੇ ਆਪਣੇ ਸੰਬੋਧਨ ਦੌਰਾਨ ਇਕ ਪ੍ਰਚੰਡ ਧਰਮ ਪ੍ਰਚਾਰ ਲਹਿਰ ਨੂੰ ਅੱਗੇ ਵਧਾਉਣ ਦੀ ਲੋੜ 'ਤੇ ਵੀ ਜ਼ੋਰ ਦਿੱਤਾ।

ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸੰਬੋਧਨ ਕਰਦਿਆਂ ਕਿਹਾ ਕਿ ੧੫੦ ਸਾਲ ਪਹਿਲਾਂ ਸ਼ੁਰੂ ਹੋਈ ਸਿੰਘ ਸਭਾ ਲਹਿਰ ਨੇ ਤਤਕਾਲੀ ਚੁਣੌਤੀਆਂ ਵਿਰੁੱਧ ਸਿੱਖ ਕੌਮ ਅੰਦਰ ਚੇਤੰਨ ਦਸਤਕ ਦਿੱਤੀ ਸੀ, ਜਿਸ ਦਾ ਪ੍ਰਭਾਵ ਹਰ ਸਿੱਖ ਨੇ ਕਬੂਲਿਆ ਸੀ। ਉਨ੍ਹਾਂ ਆਖਿਆ ਕਿ ਅੱਜ ਵੀ ਕਈ ਚੁਣੌਤੀਆਂ ਕੌਮ ਦੇ ਸਾਹਮਣੇ ਹਨ, ਜਿਨ੍ਹਾਂ ਦਾ ਮੁਕਾਬਲਾ ਇਤਿਹਾਸ ਤੋਂ ਸੇਧ ਲੈ ਕੇ ਕਰਨਾ ਪਵੇਗਾ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਕਿਹਾ ਕਿ ਤਤਕਾਲੀ ਹਾਲਾਤ ਵਾਂਗ ਮੌਜੂਦਾ ਸਮੇਂ ਵੀ ਇਸਾਈਅਤ ਦਾ ਭਰਮਜਾਲ ਧਰਮ ਪ੍ਰਚਾਰ ਦੇ ਨਾਂ 'ਤੇ ਫੈਲਾਇਆ ਜਾ ਰਿਹਾ ਹੈ। ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਇਸਾਈ ਧਰਮ ਦੇ ਪ੍ਰਚਾਰ ਕੇਂਦਰ ਖੋਲ੍ਹਣ ਵਾਸਤੇ ਵੱਧ ਪੈਸੇ ਦਾ ਲਾਲਚ ਦੇ ਕੇ ਜ਼ਮੀਨਾਂ ਲੈਣ ਦੀਆਂ ਕਈ ਸ਼ਿਕਾਇਤਾਂ ਪੁੱਜ ਰਹੀਆਂ ਹਨ। ਉਨ੍ਹਾਂ ਕਿਹਾ ਕਿ ਜ਼ਿਮੀਦਾਰਾਂ ਨੂੰ ਸੁਚੇਤ ਹੋ ਕੇ ਇਸ ਵਰਤਾਰੇ 'ਤੇ ਰੋਕ ਲਗਾਉਣੀ ਪਵੇਗੀ, ਤਾਂ ਜੋ ਸਿੱਖ ਸੱਭਿਆਚਾਰ ਵਿਰੁੱਧ ਗਤੀਵਿਧੀਆਂ ਅੱਗੇ ਨਾ ਵਧਣ। ਅਜਿਹੇ ਹਾਲਾਤ ਦਾ ਮੁਕਾਬਲਾ ਕਰਨ ਲਈ ਸਿੱਖ ਸੰਸਥਾਵਾਂ ਦੇ ਨਾਲ-ਨਾਲ ਹਰ ਸਿੱਖ ਨੂੰ ਪ੍ਰਚਾਰਕ

ਬਣ ਕੇ ਵਿਚਰਨਾ ਪਵੇਗਾ ਅਤੇ ਆਪਣੀ ਜ਼ੁੰਮੇਵਾਰੀ ਨਿਭਾਉਣੀ ਪਵੇਗੀ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਵਿਚਾਰ ਸਾਂਝੇ ਕਰਦਿਆਂ ਕਿਹਾ ਕਿ ਸਿੰਘ ਸਭਾ ਲਹਿਰ ਦੇ ਮੋਢੀਆਂ ਨੇ ਸਿੱਖ ਧਰਮ ਅਤੇ ਸਿੱਖ ਸਿਧਾਂਤਾਂ ਦੀ ਪਹਿਰੇਦਾਰੀ ਕੀਤੀ ਅਤੇ ਸਿੱਖਾਂ ਨੂੰ ਆਪਣੇ ਕੌਮੀ ਫ਼ਰਜ਼ ਪ੍ਰਤੀ ਜਾਗਰੂਕ ਕੀਤਾ। ਉਨ੍ਹਾਂ ਕਿਹਾ ਕਿ ਸਿੱਖ ਇਤਿਹਾਸ ਦੇ ਇਹ ਵਰਕੇ ਕੌਮ ਲਈ ਪ੍ਰੇਰਣਾ ਸਰੋਤ ਹਨ। ਧਰਮ ਦੇ ਵਿਸ਼ਵਾਸ਼ਾਂ ਪ੍ਰਤੀ ਦ੍ਰਿੜ੍ਹਤਾ ਹੀ ਕੌਮੀ ਚੁਣੌਤੀਆਂ ਵਿੱਚੋਂ ਬਾਹਰ ਕੱਢ ਸਕਦੀ ਹੈ। ਇਸ ਦੀ ਉਦਾਹਰਣ ਸਿੰਘ ਸਭਾ ਲਹਿਰ ਦਾ ਇਤਿਹਾਸ ਹੈ। ਉਨ੍ਹਾਂ ਕਿਹਾ ਕਿ ਸਿੱਖੀ ਨੂੰ ਚੁਣੌਤੀਆਂ ਹਰ ਸਮੇਂ ਰਹੀਆਂ ਹਨ। ਗੁਰੂ ਸਾਹਿਬਾਨ ਦੇ ਸਮੇਂ ਤੋਂ ਹੀ ਸਿੱਖੀ ਦੇ ਮਨੁੱਖਤਾਵਾਦੀ ਸਿਧਾਂਤ ਹਾਕਮ ਸਰਕਾਰਾਂ ਨੂੰ ਰੜਕਦੇ ਰਹੇ ਹਨ। ਇਸੇ ਕਰਕੇ ਹੀ ਸਮੇਂ-ਸਮੇਂ ਕੌਮ ਨੂੰ ਕਮਜ਼ੋਰ ਕਰਨ ਦੀਆਂ ਚਾਲਾਂ ਚੱਲੀਆਂ ਜਾਂਦੀਆਂ ਰਹੀਆਂ। ਐਡਵੋਕੇਟ ਧਾਮੀ ਨੇ ਕਿਹਾ ਕਿ ਇਤਿਹਾਸ ਸਾਨੂੰ ਇਹ ਪ੍ਰੇਰਣਾ ਦਿੰਦਾ ਹੈ ਕਿ ਚੁਣੌਤੀਆਂ ਦੇ ਹੱਲ ਇਕਜੁਟਤਾ ਨਾਲ ਹੀ ਹੋ ਸਕਦੇ ਹਨ। ਉਨ੍ਹਾਂ ਕਿਹਾ ਕਿ ਮੌਜੂਦਾ ਸਮੇਂ ਵੀ ਪੰਥ ਵਿਰੋਧੀ ਸ਼ਕਤੀਆਂ ਸਿੱਖੀ ਦੀ ਗੱਲ ਕਰਨ ਵਾਲੀਆਂ ਸੰਸਥਾਵਾਂ ਨੂੰ ਕਮਜ਼ੋਰ ਕਰਨ 'ਤੇ ਲੱਗੀਆਂ ਹੋਈਆਂ ਹਨ, ਜਿਨ੍ਹਾਂ ਦੇ ਮੁਕਾਬਲੇ ਲਈ ਚੇਤੰਨ ਅਤੇ ਬੌਧਿਕ ਤੌਰ 'ਤੇ ਤਿਆਰ ਹੋਣਾ ਪਵੇਗਾ। ਉਨ੍ਹਾਂ ਕਿਹਾ ਕਿ ਨੌਜੁਆਨੀ ਨੂੰ ਸਿੱਖ ਵਿਰਸੇ ਨਾਲ ਜੋੜਨ ਲਈ ਸੰਯੁਕਤ ਹੰਭਲੇ ਦੀ ਲੋੜ ਹੈ, ਤਾਂ ਜੋ ਕੌਮ ਦੇ ਬੇਹਤਰ ਭਵਿੱਖ ਲਈ ਇਕ ਸਿੱਖੀ ਨੂੰ ਪ੍ਰਨਾਈ ਹੋਈ ਪਨੀਰੀ ਪੈਦਾ ਹੋ ਸਕੇ। ਇਸ ਖੇਤਰ ਵਿਚ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਲਗਾਤਾਰ ਉਪਰਾਲੇ ਕਰ ਰਹੀ ਹੈ ਅਤੇ ਇਸ ਦੇ ਸਹਿਯੋਗ ਵਿਚ ਸਿੱਖ ਸੰਗਤ ਨੂੰ ਆਪਣੀ ਵੱਡੀ ਭੂਮਿਕਾ ਵਿਚ ਆਉਣਾ ਚਾਹੀਦਾ ਹੈ।

ਸਮਾਗਮ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕਿਹਾ ਕਿ ਕੌਮ ਦਾ ਇਤਿਹਾਸ ਭਵਿੱਖ ਦੀਆਂ ਤਰਜ਼ੀਹਾਂ ਨਿਰਧਾਰਤ ਕਰਨ ਲਈ ਸ਼ਕਤੀ ਸੋਮੇ ਦਾ ਕੰਮ ਕਰਦਾ ਹੈ। ਸਿੰਘ ਸਭਾ ਲਹਿਰ ਨੇ ਕੌਮ ਨੂੰ ਇਕ ਮਾਰਗ ਦਰਸ਼ਨ ਦਿੱਤਾ ਹੈ, ਜਿਸ ਦੀ ਰੌਸ਼ਨੀ ਵਿਚ ਪੰਥਕ ਸੰਸਥਾਵਾਂ ਦੇ ਕਾਰਜਾਂ ਨੂੰ ਸਮਰਥਨ ਬੇਹੱਦ ਲਾਜ਼ਮੀ ਹੈ। ਉਨ੍ਹਾਂ ਕਿਹਾ ਕਿ ਕੌਮ ਵਿਰੋਧੀ ਲੋਕ ਸਿੱਖ ਸੰਸਥਾਵਾਂ ਨੂੰ ਖੇਰੂ-ਖੇਰੂ ਕਰਨ ਲਈ ਪੱਬਾਂ ਭਾਰ ਹੋ ਰਹੇ ਹਨ, ਜਿਸ ਪ੍ਰਤੀ ਕੌਮ ਨੂੰ ਸੁਚੇਤ ਰਹਿਣਾ ਪਵੇਗਾ।

ਸ਼੍ਰੋਮਣੀ ਅਕਾਲੀ ਦਲ ਦੇ ਸੀਨੀਅਰ ਆਗੂ ਅਤੇ ਸਾਬਕਾ ਕੈਬਨਿਟ ਮੰਤਰੀ ਜਥੇਦਾਰ ਗੁਲਜ਼ਾਰ ਸਿੰਘ ਰਣੀਕੇ, ਦਲ ਪੰਥ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਪਦਮਸ੍ਰੀ ਬਾਬਾ ਸੇਵਾ ਸਿੰਘ ਖਡੂਰ ਸਾਹਿਬ, ਕੇਂਦਰੀ ਸ੍ਰੀ ਗੁਰੂ ਸਿੰਘ ਸਭਾ ਦੇ ਆਗੂ ਪ੍ਰੋ. ਸ਼ਾਮ ਸਿੰਘ ਚੰਡੀਗੜ੍ਹ ਨੇ ਵੀ ਸਮਾਗਮ ਦੌਰਾਨ ਸੰਬੋਧਨ ਕਰਦਿਆਂ ਗੁਰਬਾਣੀ ਅਤੇ ਸਿੱਖ ਇਤਿਹਾਸ ਦੀ ਪਹਿਰੇਦਾਰੀ ਲਈ ਪ੍ਰੇਰਣਾ ਕੀਤੀ। ਇਸ ਤੋਂ ਪਹਿਲਾਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ ਅਤੇ ਪੰਥ ਪ੍ਰਸਿੱਧ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ।

ਸਮਾਗਮ ਮੌਕੇ ਧਾਰਮਿਕ ਪ੍ਰੀਖਿਆ ਵਿੱਚੋਂ ਅਵਲ ਰਹਿਣ ਵਾਲੇ ੧੫੫੨ ਵਿਦਿਆਰਥੀਆਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ੩੨ ਲੱਖ ਰੁਪਏ ਦੀ ਰਾਸ਼ੀ ਵੀ ਵੰਡੀ ਗਈ। ਲੰਗਰ ਸੇਵਾ ਬਾਬਾ ਕਸ਼ਮੀਰ ਸਿੰਘ ਭੂਰੀਵਾਲੇ ਸੰਪ੍ਰਦਾ ਵੱਲੋਂ ਕੀਤੀ ਗਈ। ਪੁੱਜੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸ਼੍ਰੋਮਣੀ ਕਮੇਟੀ ਨੇ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ਇਤਿਹਾਸ ਨੂੰ ਤਸਵੀਰਾਂ ਰਾਹੀਂ ਪੇਸ਼ ਕਰਦੀ ਚਿੱਤਰਪ੍ਰਦਰਸ਼ਨੀ ਵੀ ਖਿੱਚ ਦਾ ਕੇਂਦਰ ਰਹੀ।

ਇਸ ਮੌਕੇ ਸ਼੍ਰੋਮਣੀ ਬੁੱਢਾ ਦਲ ਦੇ ਮੁੱਖੀ ਬਾਬਾ ਬਲਬੀਰ ਸਿੰਘ ਵੱਲੋਂ ਬਾਬਾ ਭਗਤ ਸਿੰਘ, ਬਾਬਾ ਸੁਖਵਿੰਦਰ ਸਿੰਘ ਭੂਰੀਵਾਲੇ, ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸ. ਗੁਰਨਾਮ ਸਿੰਘ ਜੱਸਲ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਗੁਰਮੀਤ ਸਿੰਘ ਬੂਹ, ਸ. ਰਘਬੀਰ

ਸਿੰਘ ਸਹਾਰਨਮਾਜਰਾ, ਸ. ਕੇਵਲ ਸਿੰਘ ਬਾਦਲ, ਸ. ਸਤਵਿੰਦਰ ਸਿੰਘ ਟੌਹੜਾ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਅਮਰੀਕ ਸਿੰਘ ਵਿਛੋਆ, ਸ. ਬਲਦੇਵ ਸਿੰਘ ਕਲਿਆਣ, ਜਥੇਦਾਰ ਗੁਰਲਾਲ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਰਜੀਤ ਸਿੰਘ ਰਾਏਪੁਰ, ਬੀਬੀ ਜੋਗਿੰਦਰ ਕੌਰ ਬਠਿੰਡਾ, ਬੀਬੀ ਜਸਬੀਰ ਸਿੰਘ ਜਫ਼ਰਵਾਲ, ਸ. ਸੁਖਮੀਤ ਸਿੰਘ ਕਾਦੀਆ, ਬੀਬੀ ਜੋਗਿੰਦਰ ਕੌਰ ਧਰਮਕੋਟ, ਸ. ਹਰਦਲਬੀਰ ਸਿੰਘ ਸ਼ਾਹ, ਸ. ਸੁਰਿੰਦਰ ਸਿੰਘ ਕਿਸ਼ਨਪੁਰਾ, ਸ. ਗੁਰਮਿੰਦਰ ਸਿੰਘ ਚਾਵਲਾ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ, ਬਾਬਾ ਅਮਨਦੀਪ ਸਿੰਘ ਸੱਤੋਵਾਲੀ ਗਲੀ, ਬਾਬਾ ਸੁਰਿੰਦਰ ਸਿੰਘ ਮਿੱਠਾ ਟਿਵਾਣਾ, ਬਾਬਾ ਹਰਦੇਵ ਸਿੰਘ ਝਾੜ ਸਾਹਿਬ, ਬਾਬਾ ਬਲਦੇਵ ਸਿੰਘ ਵੱਲਾ, ਬਾਬਾ ਪ੍ਰਗਟ ਸਿੰਘ ਮਜੀਠਾ, ਬਾਬਾ ਦਰਸ਼ਨ ਸਿੰਘ ਟਾਹਲਾ ਸਾਹਿਬ, ਬਾਬਾ ਨਰਿੰਦਰ ਸਿੰਘ ਦਿੱਲੀ ਵਾਲੇ, ਬਾਬਾ ਨਰਿੰਦਰ ਸਿੰਘ ਵੱਲਾ, ਬਾਬਾ ਜੋਗਾ ਸਿੰਘ ਤਰਨਾ ਦਲ ਵੱਲੋਂ ਬਾਬਾ ਗੁਰਵਿੰਦਰ ਸਿੰਘ, ਬਾਬਾ ਸੂਰਤਾ ਸਿੰਘ ਨਿਰਮਲੇ, ਬਾਬਾ ਸੁਖਵਿੰਦਰ ਸਿੰਘ ਸੁਲਤਾਨਵਿੰਡ, ਸਿੰਘ ਸਭਾਵਾਂ ਵੱਲੋਂ ਸ. ਹੰਸਪਾਲ ਸਿੰਘ ਹੰਸ ਬਟਾਲਾ, ਸ. ਸੁਖਦੇਵ ਸਿੰਘ ਸੰਧਾਵਾਲੀਆ, ਬੀਬੀ ਹਰਪ੍ਰੀਤ ਕੌਰ, ਬੀਬੀ ਸੁਰਿੰਦਰ ਕੌਰ, ਪ੍ਰਿੰਸੀਪਲ ਨਸੀਬ ਸਿੰਘ, ਪ੍ਰਿੰ: ਸਵਰਣ ਸਿੰਘ ਤੁਗਲਵਾਲਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਿਜੈ ਸਿੰਘ, ਸ. ਗੁਰਮੀਤ ਸਿੰਘ ਬੁੱਟਰ, ਪ੍ਰੋ. ਸੁਖਦੇਵ ਸਿੰਘ, ਸ. ਸ਼ਾਹਬਾਜ਼ ਸਿੰਘ, ਸ. ਮਨਜੀਤ ਸਿੰਘ ਤਲਵੰਡੀ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਰਾਜਿੰਦਰ ਸਿੰਘ ਰੂਬੀ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ, ਭਾਈ ਹਰਪ੍ਰੀਤ ਸਿੰਘ ਵਡਾਲਾ ਸਮੇਤ ਭਰਵੀਂ ਗਿਣਤੀ 'ਚ ਸੰਗਤਾਂ ਹਾਜ਼ਰ ਸਨ।੧ ਅਕਤੂਬਰ

■

# ਧਾਰਮਿਕ ਪ੍ਰੀਖਿਆ

***ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਕੂਲਾਂ ਅਤੇ ਕਾਲਜਾਂ ਦੇ ਵਿਦਿਆਰਥੀਆਂ ਨੂੰ ਹਰ ਸਾਲ ਧਾਰਮਿਕ ਪ੍ਰੀਖਿਆ ਲੈ ਕੇ ਵਜ਼ੀਫੇ ਦਿੱਤੇ ਜਾਂਦੇ ਹਨ। ਇਹ ਪ੍ਰੀਖਿਆ ਹਰ ਸਾਲ ਅਕਤੂਬਰ-ਨਵੰਬਰ ਵਿਚ ਹੁੰਦੀ ਹੈ। ਇਸ ਪ੍ਰੀਖਿਆ ਵਿਚ ਸ਼ਾਮਲ ਹੋਣ ਦੇ ਚਾਹਵਾਨ ਵਿਦਿਆਰਥੀ ਸਕੱਤਰ, ਧਰਮ ਪ੍ਰਚਾਰ ਕਮੇਟੀ (ਸ਼੍ਰੋ: ਗੁ: ਪ੍ਰ: ਕਮੇਟੀ), ਸ੍ਰੀ ਅੰਮ੍ਰਿਤਸਰ ਨੂੰ ਲਿਖਣ।***

*ਲੜੀ ਜੋੜਨ ਲਈ ਦੇਖੋ ਮਹੀਨਾ ਸਤੰਬਰ ੨੦੨੩ ਦਾ ਅੰਕ*

**ੴ ਵਾਹਿਗੁਰੂ ਜੀ ਕੀ ਫਤਹਿ॥**

**ਡਾਇਰੈਕਟੋਰੇਟ ਆਫ਼ ਐਜੂਕੇਸ਼ਨ, ਐਸ.ਜੀ.ਪੀ.ਸੀ.**

**ਬਜਟ ਸਾਲ ੨੦੨੩-੨੪**

| ਨੰ: | ਨਾਮ ਖਾਤਾ | ਅਨੁਮਾਨਿਤ ਬਜਟ ੨੦੨੨-੨੩ |
|---|---|---|
| ੧ | ਉਮੀਦਵਾਰਾਂ ਤੋਂ ਲਈ ਜਾਣ ਵਾਲੀ ਅਰਜੀ ਫੀਸ | ੧੦੦੦੦੦੦ |
| ੨ | ਡਾਇਰੈਕਟਰ ਐਜੂਕੇਸ਼ਨ ਡਿਵੈਲਪਮੈਟ ਫੰਡ | ੬੨੦੦੦੦੦ |
| ੩ | ਬੈਂਕ ਸੂਦ | ੩੫੦੦੦ |
| | ਜੋੜ ਆਮਦਨ | ੭੨੩੫੦੦੦ |
| | ਘਾਟਾ | ੦ |
| | ਕੁੱਲ ਜੋੜ | ੭੨੩੫੦੦੦ |
| | ਅਨੁਮਾਨਿਤ ਖਰਚ | |
| ੧ | ਤਨਖਾਹ | ੫੫੦੦੦੦੦ |
| ੨ | ਲੀਵ ਇੰਨਕੈਸ਼ਮੈਟ ਅਤੇ ਗ੍ਰੈਚੂਇਟੀ | ੦ |
| ੩ | ਖਤ ਪਤਰੀ ਖਰਚ | ੪੦੦੦੦ |
| ੪ | ਰਿਫਰੈਸ਼ਮੈਂਟ (ਮੀਟਿੰਗ/ਇੰਟਰਵਿਊ ਆਦਿ) | ੧੮੦੦੦੦ |
| ੫ | ਸਫਰ ਖਰਚ ਅਤੇ ਮਾਣ ਭੱਤਾ (ਯੂਨੀਵਰਸਿਟੀ ਨੁਮਾਇੰਦੇ) | ੧੫੦੦੦੦ |
| ੬ | ਆਡਿਟ ਚੀਸ | ੧੦੦੦੦ |
| ੭ | ਟੈਲੀਫੋਨ ਖਰਚ | ੧੨੦੦੦ |
| ੮ | ਸਟੇਸ਼ਨਰੀ / ਪ੍ਰਿੰਟਿਗ ਖਰਚ | ੨੫੦੦੦੦ |
| ੯ | ਅਖਬਾਰ / ਰਸਾਲੇ / ਕਿਤਾਬਾਂ | ੭੫੦੦ |
| ੧੦ | ਇਸਤਿਹਾਰ | ੨੫੦੦੦ |
| ੧੧ | ਦਫਤਰੀ ਕਰੌਕਰੀ | ੫੦੦੦ |
| ੧੨ | ਗੱਡੀਆਂ ਦਾ ਰਿਪੇਅਰ ਖਰਚਾ | ੧੯੦੦੦੦ |
| ੧੩ | ਗੱਡੀਆਂ ਦੀ ਇਨਸ਼ੌਰੈਂਸ | ੪੫੦੦੦ |
| ੧੪ | ਕੰਪਿਊਟਰ, ਪ੍ਰਿੰਟਰ ਰਿਪੇਅਰ | ੩੫੦੦੦ |
| ੧੫ | ਗੱਡੀਆਂ ਦਾ ਡੀਜ਼ਲ ਖਰਚ | ੪੫੦੦੦੦ |
| ੧੬ | ਇੰਟਰਨੈਟ ਖਰਚ | ੬੦੦੦੦ |
| ੧੭ | ਬਿਜਲੀ ਖਰਚ | ੨੧੪੫੦੦ |
| ੧੮ | ਏ.ਸੀ,ਪੱਖੇ ਅਤੇ ਰਿਪੇਅਰ ਖਰਚ | ੬੦੦੦ |
| ੧੯ | ਹੋਰ ਖਰਚ | ੫੦੦੦੦ |
| ੨੦ | ਪਾਰਕ ਅਤੇ ਬਾਗਬਾਨੀ | ੫੦੦੦ |
| | **ਜੋੜ (ਖਰਚ)** | **੭੨੩੫੦੦੦** |
| | **ਬੱਚਤ** | **੦** |
| | **ਕੁੱਲ ਜੋੜ** | **੭੨੩੫੦੦੦** |

ਬਜਟ ਪੇਸ਼ ਹੋਣ ਉਪਰੰਤ ਜਨਰਲ ਸਕੱਤਰ ਜੀ ਵੱਲੋਂ ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਨੂੰ ਬਜਟ ਪਾਸ ਕਰਨ ਦੀ ਪ੍ਰਵਾਨਗੀ ਦੇਣ ਲਈ ਬੇਨਤੀ ਕੀਤੀ ਗਈ, ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਦੁਆਰਾ ਜੈਕਾਰਾ ਬੁਲਾ ਕੇ, ਬਜਟ ਦੀ ਪ੍ਰਵਾਨਗੀ ਦਿੱਤੀ ਗਈ।

ਉਪਰੰਤ ਮਾਨਯੋਗ ਪ੍ਰਧਾਨ ਸਾਹਿਬ ਵੱਲੋਂ ਹੇਠ ਲਿਖੇ ਅਨੁਸਾਰ ਮਤੇ ਹਾਊਸ ਵਿੱਚ ਪੇਸ਼ ਕੀਤੇ ਗਏ:-

**(੬)**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਜਨਰਲ ਇਜਲਾਸ ਸਿੱਖਾਂ ਨੂੰ ਆਪਣੇ ਬੱਚਿਆਂ ਦੇ ਨਾਮ ਰੱਖਣ ਸਮੇਂ 'ਸਿੰਘ' ਅਤੇ 'ਕੌਰ' ਲਗਾਉਣ ਨੂੰ ਯਕੀਨੀ ਬਣਾਉਣ ਦੀ ਅਪੀਲ ਕਰਦਾ ਹੈ। ਸਿੱਖਾਂ ਵੱਲੋਂ ਆਪਣੇ ਬੱਚਿਆਂ ਦੇ ਨਾਮ 'ਸਿੰਘ' ਅਤੇ 'ਕੌਰ' ਤੋਂ ਬਿਨਾਂ ਰੱਖਣ ਦਾ ਰੁਝਾਨ ਸਿੱਖ ਰੀਤੀ ਰਿਵਾਜਾਂ ਅਤੇ ਸਿੱਖ ਰਹਿਤ ਮਰਯਾਦਾ ਦੇ ਵਿਰੁੱਧ ਹੈ। ਇਸ ਸੰਜੀਦਾ ਮਾਮਲੇ 'ਤੇ ਸਿੱਖ ਆਪੋ-ਆਪਣੀ ਜ਼ਿੰਮੇਵਾਰੀ ਸੁਹਿਰਦਤਾ ਨਾਲ ਨਿਭਾਉਣ।

ਇਸੇ ਤਰ੍ਹਾਂ ਹੀ ਸੋਸ਼ਲ ਮੀਡੀਆ ਉੱਤੇ ਹਰ ਸਿੱਖ ਆਪਣੇ ਖਾਤਿਆਂ ਵਿਚ ਆਪਣੇ ਨਾਮ ਨਾਲ 'ਸਿੰਘ' ਤੇ 'ਕੌਰ' ਜ਼ਰੂਰ ਲਿਖੇ। ਮੀਡੀਆ ਅਦਾਰਿਆਂ ਨੂੰ ਵੀ ਅਪੀਲ ਹੈ ਕਿ ਸਿੱਖ ਸ਼ਖ਼ਸੀਅਤਾਂ ਦੇ ਨਾਮ 'ਸਿੰਘ' ਅਤੇ 'ਕੌਰ' ਸਮੇਤ ਹੀ ਲਿਖੇ/ਪੜ੍ਹੇ/ਪ੍ਰਕਾਸ਼ਤ ਕੀਤੇ ਜਾਣ।

**(੭)**

ਗੁਰਦੁਆਰਾ ਸਾਹਿਬਾਨ ਅੰਦਰ ਪੁੱਜਦੀ ਸੰਗਤ ਵੱਲੋਂ ਗੁਰੂ ਸਾਹਿਬ ਨੂੰ ਸ਼ਰਧਾ ਤੇ ਸਤਿਕਾਰ ਵਜੋਂ ਰੁਮਾਲਾ ਸਾਹਿਬ ਭੇਟ ਕੀਤੇ ਜਾਂਦੇ ਹਨ। ਪਰੰਤੂ ਮੌਜੂਦਾ ਸਮੇਂ ਗੁਰਦੁਆਰਾ ਸਾਹਿਬਾਨ ਅੰਦਰ ਸੰਗਤ ਵੱਲੋਂ ਚੜ੍ਹਾਏ ਜਾਂਦੇ ਰੁਮਾਲਾ ਸਾਹਿਬ ਦੀ ਬਹੁਤਾਤ ਕਾਰਨ ਇਨ੍ਹਾਂ ਦੀ ਸਾਂਭ-ਸੰਭਾਲ ਵਿਚ ਦਿੱਕਤ ਆਉਂਦੀ ਹੈ। ਰੁਮਾਲਾ ਸਾਹਿਬ ਦੀ ਮਰਯਾਦਾ ਦਾ ਸਿੱਖ ਪ੍ਰੰਪਰਾ ਵਿਚ ਅਹਿਮ ਅਸਥਾਨ ਹੈ ਅਤੇ ਰਹੇਗਾ, ਲੇਕਿਨ ਲੋੜ ਤੋਂ ਵੱਧ ਰੁਮਾਲਾ ਸਾਹਿਬ ਦੀ ਸਾਂਭ-ਸੰਭਾਲ ਸਮੇਂ ਆਉਂਦੀ ਮੁਸ਼ਕਲ ਦਾ ਹੱਲ ਵੀ ਜ਼ਰੂਰੀ ਹੈ। ਇਸ ਲਈ ਸੰਗਤ ਨੂੰ ਲੋੜ ਅਨੁਸਾਰ ਹੀ ਰੁਮਾਲਾ ਸਾਹਿਬ ਭੇਟ ਕਰਨ ਲਈ ਪ੍ਰੇਰਣਾ ਸਮੇਂ ਦੀ ਵੱਡੀ ਲੋੜ ਹੈ। ਗੁਰੂ ਸਾਹਿਬ ਨੂੰ ਨਤਮਸਤਕ ਹੋਣ ਮੌਕੇ ਸੰਗਤ ਵੱਲੋਂ ਸਤਿਕਾਰ ਭੇਟ ਕਰਨ ਵਾਸਤੇ ਅਜਿਹੇ ਜ਼ਰੂਰੀ ਕਾਰਜਾਂ ਲਈ ਰੁਚਿਤ ਕਰਨ ਦੀ ਜ਼ਰੂਰਤ ਹੈ, ਜਿਸ ਨਾਲ ਸਿੱਖ ਕੌਮ ਦੀ ਭਲਾਈ ਅਤੇ ਚੜ੍ਹਦੀ ਕਲਾ ਹੋ ਸਕੇ। ਮੌਜੂਦਾ ਸਮਾਂ ਬੌਧਿਕ ਤੌਰ 'ਤੇ ਅੱਗੇ ਵਧਣ ਦਾ ਹੈ, ਜਿਸ ਲਈ ਸਿੱਖ ਨੌਜੁਆਨੀ ਅੰਦਰ ਚੇਤਨਾ ਦਾ ਪ੍ਰਚਾਰ ਪ੍ਰਸਾਰ ਅਤਿ ਲਾਜ਼ਮੀ ਹੈ। ਸਿੱਖਿਆ ਦੇ ਖੇਤਰ ਵਿਚ ਪ੍ਰਾਪਤੀਆਂ ਅਤੇ ਪ੍ਰਸ਼ਾਸਕੀ ਸੇਵਾਵਾਂ ਵਿਚ ਹੋਂਦ ਤੋਂ ਬਿਨਾਂ ਕੌਮ ਦੀ ਚੜ੍ਹਦੀ ਕਲਾ ਦਾ ਕਿਆਸ ਨਹੀਂ ਕੀਤਾ ਜਾ ਸਕਦਾ। ਇਸ ਦੇ ਮੱਦੇਨਜ਼ਰ ਸੰਗਤਾਂ ਨੂੰ ਅਪੀਲ ਹੈ ਕਿ ਗੁਰੂ ਘਰਾਂ ਅੰਦਰ ਲੋੜੀਂਦੇ ਰੁਮਾਲਾ ਸਾਹਿਬ ਹੀ ਭੇਟ ਕੀਤੇ ਜਾਣ ਅਤੇ ਇਸ ਤੋਂ ਇਲਾਵਾ ਆਪਣੇ ਦਸਵੰਧ ਦੀ ਭੇਟਾ ਵਿੱਚੋਂ ਸਿੱਖ ਨੌਜੁਆਨੀ ਨੂੰ ਪ੍ਰਸ਼ਾਸਕੀ ਸੇਵਾਵਾਂ ਵੱਲ ਲੈਜਾਣ ਲਈ ਮੱਦਦ ਕੀਤੀ ਜਾਵੇ। ਇਹ ਰੁਝਾਨ ਸਿੱਖ ਕੌਮ ਲਈ ਬੇਹੱਦ ਅਹਿਮ ਸਾਬਤ ਹੋਵੇਗਾ।

ਸਿੱਖ ਕੌਮ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਪਹਿਲਾਂ ਹੀ ਹਰ ਸਾਲ ਸਿੱਖ ਨੌਜੁਆਨਾਂ ਨੂੰ ਆਈਏਐਸ, ਆਈਪੀਐਸ, ਪੀਪੀਸੀਐਸ, ਆਈਐਫਐਸ ਆਦਿ ਮੁਕਾਬਲਾ ਪ੍ਰੀਖਿਆਵਾਂ ਦੀ ਮੁਫ਼ਤ ਕੋਚਿੰਗ ਦੇਣ ਦਾ ਅਮਲ ਅਰੰਭਿਆ ਜਾ ਚੁੱਕਾ ਹੈ। ਸਿੱਖ ਕੌਮ ਇਸ ਵਿਚ ਯਥਾਸ਼ਕਤ ਹਿੱਸਾ ਪਾਵੇ, ਤਾਂ ਜੋ ਭਵਿੱਖ ਅੰਦਰ ਹਰ ਖੇਤਰ ਵਿਚ ਸਿੱਖ ਅਫ਼ਸਰਾਂ ਦੀ ਹੋਂਦ ਕਾਇਮ ਹੋ ਸਕੇ।

**(੮)**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਜਨਰਲ ਇਜਲਾਸ ਬੀਤੇ ਦਿਨਾਂ ਅੰਦਰ ਪੰਜਾਬ ਵਿਚ ਭਾਈ ਅੰਮ੍ਰਿਤਪਾਲ ਸਿੰਘ ਨੂੰ ਗ੍ਰਿਫਤਾਰ ਕਰਨ ਦੀ ਆੜ 'ਚ ਬੇਕਸੂਰ ਸਿੱਖ ਨੌਜੁਆਨਾਂ ਨੂੰ ਪੁਲਿਸ ਵੱਲੋਂ

ਗ੍ਰਿਫ਼ਤਾਰ ਕਰਨ ਦੀ ਕਰੜੀ ਨਿੰਦਾ ਕਰਦਾ ਹੈ। ਪੰਜਾਬ ਨੇ ਹਮੇਸ਼ਾ ਹੀ ਦੇਸ਼ ਦੀ ਭਲਾਈ ਲਈ ਮੋਹਰੀ ਰੋਲ ਨਿਭਾਇਆ ਹੈ। ਸਿੱਖਾਂ ਨੇ ਭਾਰਤ ਦੇ ਸੱਭਿਆਚਾਰ ਨੂੰ ਬਚਾਉਣ ਲਈ ਵੱਡੀਆਂ ਕੁਰਬਾਨੀਆਂ ਦਿੱਤੀਆਂ ਹਨ। ਪਰੰਤੂ ਸਰਕਾਰਾਂ ਵੱਲੋਂ ਹਮੇਸ਼ਾ ਸਿੱਖ ਕੌਮ ਨੂੰ ਦਬਾਉਣ ਦੀ ਨੀਤੀ ਤਹਿਤ ਕੰਮ ਕੀਤਾ ਜਾਂਦਾ ਹੈ। ਹਾਲ ਹੀ ਵਿਚ ਪੰਜਾਬ ਅੰਦਰ ਜਿਸ ਤਰ੍ਹਾਂ ਸਿੱਖ ਨੌਜੁਆਨੀ ਨੂੰ ਡਰਾਉਣ ਅਤੇ ਦਬਾਉਣ ਦੀਆਂ ਕਾਰਵਾਈਆਂ ਕੀਤੀਆਂ ਗਈਆਂ, ਉਸ ਨੇ ਪੰਜਾਬ ਦੀ ਮੌਜੂਦਾ ਸਰਕਾਰ ਦਾ ਚਿਹਰਾ ਨੰਗਾ ਕਰ ਦਿੱਤਾ ਹੈ। ਪੰਜਾਬ ਸਰਕਾਰ ਸੂਬੇ ਦੇ ਹੱਕਾਂ, ਹਿੱਤਾਂ ਅਤੇ ਅਧਿਕਾਰਾਂ ਦੀ ਤਰਜ਼ਮਾਨੀ ਕਰਨ ਦੀ ਥਾਂ ਕੇਂਦਰ ਸਰਕਾਰ ਦਾ ਸੰਦ ਬਣੀ ਹੋਈ ਹੈ। ਰਾਜਸੀ ਮਨੋਰਥ ਪੂਰੇ ਕਰਨ ਲਈ ਜਾਣਬੁਝ ਕੇ ਡਰ ਦਾ ਮਾਹੌਲ ਪੈਦਾ ਕੀਤਾ ਜਾ ਰਿਹਾ ਹੈ। ਜੇਕਰ ਕਿਸੇ ਦਾ ਕੋਈ ਕਸੂਰ ਵੀ ਹੋਵੇ ਤਾਂ ਉਸ ਵਿਰੁੱਧ ਕਾਰਵਾਈ ਦਾ ਇਕ ਤਰੀਕਾ ਹੈ। ਕਾਨੂੰਨੀ ਪ੍ਰਕਿਰਿਆ 'ਚ ਡਰ ਦਾ ਮਾਹੌਲ ਸਿਰਜਣ ਨੂੰ ਕੋਈ ਥਾਂ ਨਹੀਂ ਹੈ।

ਅੱਜ ਦਾ ਜਨਰਲ ਇਜਲਾਸ ਪੰਜਾਬ 'ਚ ਬਣੇ ਮੌਜੂਦਾ ਹਾਲਾਤ ਦੌਰਾਨ ਫੜ੍ਹੇ ਗਏ ਸਿੱਖ ਨੌਜੁਆਨਾਂ ਦੇ ਮਾਮਲਿਆਂ ਦੀ ਕਾਨੂੰਨੀ ਪੈਰਵਾਈ ਕਰਨ ਦਾ ਐਲਾਨ ਕਰਦਾ ਹੈ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਇਸ ਮਾਮਲੇ 'ਚ ਪੁਲਿਸ ਪ੍ਰਸ਼ਾਸਨ ਵੱਲੋਂ ਖਾਲਸਾ ਰਾਜ ਦੇ ਇਤਿਹਾਸਕ ਝੰਡਿਆਂ ਅਤੇ ਚਿੰਨ੍ਹਾਂ ਨੂੰ ਵੱਖਵਾਦੀ ਪੇਸ਼ ਕਰਨ ਦੀ ਕਰੜੀ ਨਿੰਦਾ ਕਰਦਿਆਂ ਸਬੰਧਤ ਸਰਕਾਰੀ ਅਧਿਕਾਰੀਆਂ ਖਿਲਾਫ ਕਾਨੂੰਨੀ ਕਾਰਵਾਈ ਕਰਨ ਦਾ ਵੀ ਫੈਸਲਾ ਕਰਦਾ ਹੈ। ਜਨਰਲ ਇਜਲਾਸ ਕੇਂਦਰ ਸਰਕਾਰ ਵੱਲੋਂ ਸਿੱਖ ਮੀਡੀਆ ਅਦਾਰਿਆਂ/ਚੈਨਲਾਂ/ਸੋਸ਼ਲ ਮੀਡੀਆ ਮੰਚਾਂ/ਪੱਤਰਕਾਰਾਂ 'ਤੇ ਕੀਤੀ ਕਾਰਵਾਈ ਦੀ ਵੀ ਕਰੜੀ ਨਿੰਦਾ ਕਰਦਾ ਹੈ।

ਜਨਰਲ ਇਜਲਾਸ ਪੰਜਾਬ ਸਰਕਾਰ ਨੂੰ ਸੂਬੇ ਅਤੇ ਸਿੱਖਾਂ ਦੇ ਸਰੋਕਾਰਾਂ ਨੂੰ ਸਮਝਣ ਅਤੇ ਪੰਜਾਬ ਵਾਸਤੇ ਨਿਭਣ ਲਈ ਵੀ ਆਖਦਾ ਹੈ। ਸਰਕਾਰ ਵੱਲੋਂ ਚੁੱਕਿਆ ਕੋਈ ਵੀ ਗਲਤ ਕਦਮ ਸੂਬੇ ਲਈ ਨੁਕਸਾਨਦੇਹ ਸਾਬਤ ਹੋਵੇਗਾ।

**(੯)**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਇਹ ਜਨਰਲ ਇਜਲਾਸ ਮਹਿਸੂਸ ਕਰਦਾ ਹੈ ਕਿ ਦੇਸ਼ ਅੰਦਰ ਫਿਰਕੂ ਸੋਚ ਦੇ ਅਧਾਰ 'ਤੇ ਸਿੱਖਾਂ ਨੂੰ ਨਿਸ਼ਾਨਾ ਬਣਾਉਣ ਦੇ ਕੋਝੇ ਯਤਨ ਕੀਤੇ ਜਾ ਰਹੇ ਹਨ। ਹਿੰਦੂ ਰਾਸ਼ਟਰ ਦੀ ਲੀਕ 'ਤੇ ਚੱਲ ਕੇ ਘੱਟਗਿਣਤੀ ਸਿੱਖਾਂ ਨੂੰ ਦਬਾਉਣ ਅਤੇ ਉਨ੍ਹਾਂ ਦੀ ਕਿਰਦਾਰਕੁਸ਼ੀ ਲਈ ਕਈ ਸੰਦ ਵਰਤੇ ਜਾ ਰਹੇ ਹਨ। ਇਨ੍ਹਾਂ ਵਿੱਚੋਂ ਇਕ ਸੋਸ਼ਲ ਮੀਡੀਆ ਦੇ ਪਲੇਟਫਾਰਮ ਹਨ, ਜਿਸ 'ਤੇ ਜ਼ੋਰ ਸ਼ੋਰ ਨਾਲ ਲੁਕਵੇਂ ਤੇ ਸਿੱਧੇ ਤੌਰ 'ਤੇ ਸਿੱਖ ਪਛਾਣ, ਸਿੱਖ ਸੰਸਥਾਵਾਂ, ਸਿਧਾਂਤਾਂ, ਸਿੱਖ ਰਹਿਤ ਮਰਯਾਦਾ ਅਤੇ ਇਤਿਹਾਸ ਨੂੰ ਸੱਟ ਮਾਰੀ ਜਾ ਰਹੀ ਹੈ। ਸਰਕਾਰਾਂ ਇਸ ਸਿੱਖ ਵਿਰੋਧੀ ਵਰਤਾਰੇ ਨੂੰ ਠੱਲ੍ਹਣ ਦੀ ਬਜਾਏ ਜਾਣਬੁਝ ਕੇ ਨਜ਼ਰਅੰਦਾਜ਼ ਕਰ ਰਹੀਆਂ ਹਨ। ਹਿੰਦੂ ਰਾਸ਼ਟਰ ਦੀ ਗੱਲ ਕਰਨ ਵਾਲੇ ਲੋਕ ਆਪਣੇ ਸੋਸ਼ਲ ਮੀਡੀਆ ਖਾਤਿਆਂ ਅਤੇ ਚੈਨਲਾਂ ਰਾਹੀਂ ਸ਼ਰ੍ਹੇਆਮ ਦੂਸਰੇ ਘੱਟਗਿਣਤੀ ਧਰਮਾਂ 'ਤੇ ਸ਼ਬਦੀ ਵਾਰ ਕਰ ਰਹੇ ਹਨ, ਪਰ ਕੋਈ ਕਾਰਵਾਈ ਨਹੀਂ। ਦੂਸਰੇ ਪਾਸੇ ਘੱਟਗਿਣਤੀਆਂ ਨਾਲ ਸਬੰਧਤ ਲੋਕਾਂ ਦੀ ਅਵਾਜ਼ ਨੂੰ ਬੰਦ ਕਰਨ ਲਈ ਉਨ੍ਹਾਂ ਦੇ ਸੋਸ਼ਲ ਮੀਡੀਆ ਖਾਤਿਆਂ ਨੂੰ ਬੈਨ ਕਰ ਦਿੱਤਾ ਜਾਂਦਾ ਹੈ।

ਅੱਜ ਦਾ ਇਹ ਜਨਰਲ ਇਜਲਾਸ ਭਾਰਤ ਸਰਕਾਰ ਨੂੰ ਸੋਸ਼ਲ ਮੀਡੀਆ 'ਤੇ ਸਿੱਖਾਂ ਵਿਰੁੱਧ ਨਫ਼ਰਤੀ ਪ੍ਰਚਾਰ ਕਰਨ ਵਾਲੇ ਲੋਕਾਂ ਦੀ ਪਛਾਣ ਕਰਕੇ ਉਨ੍ਹਾਂ ਵਿਰੁੱਧ ਕਰੜੀ ਕਾਰਵਾਈ ਕਰਨ ਲਈ ਆਖਦਾ ਹੈ। ਇਜਲਾਸ ਮੰਗ ਕਰਦਾ ਹੈ ਕਿ ਧਰਮਾਂ ਖਿਲਾਫ ਨਫ਼ਰਤ ਫੈਲਾਉਣ ਵਾਲੇ ਹਰ ਵਿਅਕਤੀ ਨਾਲ ਇਕੋ ਜਿਹਾ ਵਿਵਹਾਰ ਕੀਤਾ ਜਾਵੇ, ਨਾ ਕਿ ਕਿਸੇ ਵਿਸ਼ੇਸ਼ ਧਰਮ/ਫਿਰਕੇ ਨੂੰ ਦੂਸਰੇ ਦੀਆਂ ਭਾਵਨਾਵਾਂ ਨਾਲ ਖੇਡਣ ਲਈ ਉਤਸ਼ਾਹਤ ਕੀਤਾ ਜਾਵੇ।

(੧੦)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਇਹ ਜਨਰਲ ਇਜਲਾਸ ਦੇਸ਼ ਵਿਦੇਸ਼ ਅੰਦਰ ਸਿੱਖਾਂ 'ਤੇ ਹੁੰਦੇ ਨਸਲੀ ਹਮਲਿਆਂ ਨੂੰ ਰੋਕਣ ਲਈ ਕਾਰਵਾਈ ਕਰਨ, ਵੱਖ-ਵੱਖ ਸੂਬਿਆਂ 'ਚ ਸਥਿਤ ਸਿੱਖਾਂ ਦੇ ਇਤਿਹਾਸਕ ਅਸਥਾਨਾਂ ਦੇ ਮਸਲੇ ਹੱਲ ਕਰਨ, ਪੰਜਾਬੀ ਭਾਸ਼ਾ ਨੂੰ ਬਣਦਾ ਸਤਿਕਾਰ ਦੇਣ ਸਮੇਤ ਹੋਰ ਸਿੱਖ ਮਾਮਲਿਆਂ ਦੇ ਸਰਲੀਕਰਨ ਦੀ ਭਾਰਤ ਸਰਕਾਰ ਪਾਸੋਂ ਮੰਗ ਕਰਦਾ ਹੈ।

ਜਨਰਲ ਇਜਲਾਸ ਮਹਿਸੂਸ ਕਰਦਾ ਹੈ ਕਿ ਸਿੱਖਾਂ ਦੇ ਇਹ ਮਸਲੇ ਬੇਹੱਦ ਅਹਿਮ ਹਨ, ਜਿਨ੍ਹਾਂ ਲਈ ਭਾਰਤ ਸਰਕਾਰ ਸੰਜੀਦਾ ਪਹੁੰਚ ਨਹੀਂ ਅਪਣਾ ਰਹੀ। ਦੇਸ਼ ਦੁਨੀਆਂ ਅੰਦਰ ਸਿੱਖਾਂ ਵਿਰੁੱਧ ਨਫ਼ਰਤੀ ਹਮਲੇ ਲਗਾਤਾਰ ਜਾਰੀ ਹਨ। ਇਸੇ ਤਰ੍ਹਾਂ ਸਿੱਖਾਂ ਦੇ ਪੰਜਾਬ ਤੋਂ ਬਾਹਰਲੇ ਇਤਿਹਾਸਕ ਅਸਥਾਨਾਂ ਦੇ ਮਾਮਲੇ ਲਗਾਤਾਰ ਲਟਕਦੇ ਆ ਰਹੇ ਹਨ। ਗੁਰਦੁਆਰਾ ਗਿਆਨ ਗੋਦੜੀ ਸਾਹਿਬ ਹਰਿਦੁਆਰ, ਗੁਰਦੁਆਰਾ ਗੁਰੂ ਡਾਂਗਮਾਰ ਅਤੇ ਚੁੰਗਥਾਂਗ ਸਿੱਕਮ, ਗੁਰਦੁਆਰਾ ਬਾਵਲੀ ਮੱਠ ਅਤੇ ਮੰਗੂ ਮੱਠ ਜਗਨਨਾਥਪੁਰੀ ਉੜੀਸਾ ਆਦਿ ਦੀ ਸੇਵਾ ਸੰਭਾਲ ਤੋਂ ਪੰਥ ਨੂੰ ਦੂਰ ਰੱਖਿਆ ਜਾ ਰਿਹਾ ਹੈ। ਇਨ੍ਹਾਂ ਸਬੰਧੀ ਸਿੱਖ ਕੌਮ ਵੱਲੋਂ ਅਰਸੇ ਤੋਂ ਕੀਤੀ ਜਾ ਰਹੀ ਮੰਗ ਪ੍ਰਤੀ ਸਰਕਾਰਾਂ ਨੇ ਉਦਾਸੀਨਤਾ ਵਾਲੀ ਨੀਤੀ ਅਪਨਾਈ ਹੋਈ ਹੈ। ਇਨ੍ਹਾਂ ਦਾ ਹੱਲ ਕਰਨ ਦੀ ਥਾਂ ਮੌਜੂਦਾ ਸਮੇਂ ਕਈ ਹੋਰ ਮਾਮਲੇ ਉਭਾਰ ਦਿੱਤੇ ਗਏ ਹਨ। ਚੰਡੀਗੜ੍ਹ ਅੰਦਰ ਕੇਂਦਰ ਦੇ ਸੇਵਾ ਨਿਯਮ ਲਾਗੂ ਕਰਨੇ, ਭਾਖੜਾ ਬਿਆਸ ਮੈਨੇਜਮੈਂਟ ਬੋਰਡ ਵਿੱਚੋਂ ਪੰਜਾਬ ਦੀ ਨੁਮਾਇੰਦਗੀ ਖਤਮ ਕਰਨੀ, ਫ਼ੌਜ ਅੰਦਰ ਸਿੱਖਾਂ ਨੂੰ ਜਬਰੀ ਲੋਹਟੋਪ ਲਈ ਨੀਤੀ ਘੜਨਾ, ਪੰਜਾਬ ਦੇ ਅਹਿਮ ਹਿੱਸੇ ਚੰਡੀਗੜ੍ਹ, ਨਾਲ ਲਗਦੇ ਸੂਬੇ ਹਰਿਆਣਾ, ਹਿਮਾਚਲ ਆਦਿ ਥਾਵਾਂ 'ਤੇ ਪੰਜਾਬੀ ਭਾਸ਼ਾ ਨੂੰ ਬਣਦਾ ਸਤਿਕਾਰ ਨਾ ਦੇਣਾ, ਇਹ ਸਭ ਪੰਜਾਬ ਅਤੇ ਖਾਸਕਰ ਸਿੱਖ ਵਿਰੋਧੀ ਵਰਤਾਰਾ ਹੈ।

ਅੱਜ ਦਾ ਜਨਰਲ ਇਜਲਾਸ ਇਨ੍ਹਾਂ ਮਾਮਲਿਆਂ ਦੇ ਹੱਲ ਲਈ ਭਾਰਤ ਸਰਕਾਰ ਨੂੰ ਪੁਰਜ਼ੋਰ ਅਪੀਲ ਕਰਦਾ ਹੈ। ਸਰਕਾਰ ਨੂੰ ਚਾਹੀਦਾ ਹੈ ਕਿ ਇਸ ਸਬੰਧ ਵਿਚ ਪੰਜਾਬ ਦੇ ਸਿਰਕੱਢ ਸਿੱਖ ਆਗੂਆਂ, ਚਿੰਤਕਾਂ ਅਤੇ ਵਿਦਵਾਨਾਂ ਨਾਲ ਇਕ ਸੰਵਾਦ ਰਚਾਉਣ ਦਾ ਪ੍ਰਬੰਧ ਕਰੇ ਅਤੇ ਹਰ ਪੱਖ ਤੋਂ ਵਿਚਾਰ ਲੈਣ, ਸਮਝਣ ਉਪਰੰਤ ਨਿਆਂ ਭਰਪੂਰ ਹੱਲ ਕਰੇ।

(੧੧)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਸਾਫ਼ ਲਫ਼ਜ਼ਾਂ ਵਿਚ ਆਖਦਾ ਹੈ ਕਿ 'ਸਿੱਖ ਇੱਕ ਵੱਖਰੀ ਕੌਮ' ਹੈ।

ਸਿੱਖ ਧਰਮ ਗੁਰੂ ਸਾਹਿਬਾਨ ਦੇ ਦੱਸੇ ਮਾਰਗ ਅਤੇ ਮਰਯਾਦਾ ਤਹਿਤ ਹਰ ਇਕ ਦਾ ਸਤਿਕਾਰ ਕਰਦਾ ਹੈ ਅਤੇ ਕਰਦਾ ਰਹੇਗਾ। ਪਰੰਤੂ ਸਿੱਖ ਪਛਾਣ, ਇਤਿਹਾਸ ਅਤੇ ਪ੍ਰੰਪਰਾਵਾਂ ਨੂੰ ਸੱਟ ਮਾਰਨ ਵਾਲੀਆਂ ਤਾਕਤਾਂ ਦੀਆਂ ਚਾਲਾਂ ਹਰਗਿਜ ਬਰਦਾਸ਼ਤ ਨਹੀਂ ਕੀਤੀਆਂ ਜਾ ਸਕਦੀਆਂ। ਜਨਰਲ ਇਜਲਾਸ ਤਾੜਨਾ ਕਰਦਾ ਹੈ ਕਿ ਕੋਈ ਵੀ ਕੌਮ/ਧਰਮ ਸਿੱਖ ਕੌਮ ਦੀ ਵਿਲੱਖਣਤਾ, ਨਿਆਰੇਪਣ ਅਤੇ ਮੌਲਿਕਤਾ ਨੂੰ ਰਲਗਡ ਕਰਨ ਦਾ ਯਤਨ ਨਾ ਕਰੇ।

(੧੨)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਇਹ ਜਨਰਲ ਇਜਲਾਸ ਹਰਿਆਣਾ ਦੇ ਇਤਿਹਾਸਕ ਗੁਰਦੁਆਰਾ ਸਾਹਿਬਾਨ ਦਾ ਸਰਕਾਰੀ ਧੱਕੇਸ਼ਾਹੀ ਨਾਲ ਪ੍ਰਬੰਧ ਹਥਿਆਉਣ ਦੀ ਕਰੜੀ ਨਿੰਦਾ ਕਰਦਾ ਹੈ। ਸਿੱਖ ਕੌਮ ਵੱਲੋਂ ਅਦੁੱਤੀ ਤੇ ਲਾਸਾਨੀ ਸੰਘਰਸ਼ ਨਾਲ ਅਨੇਕਾਂ ਕੁਰਬਾਨੀਆਂ ਮਗਰੋਂ ਸੰਨ ੧੯੨੦ ਨੂੰ ਹੋਂਦ 'ਚ ਆਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਅਣਵੰਡੇ ਪੰਜਾਬ ਦੇ ਇਤਿਹਾਸਕ ਗੁਰਦੁਆਰਾ ਸਾਹਿਬਾਨ ਦਾ ਪ੍ਰਬੰਧ ਸੰਭਾਲਿਆ ਸੀ। ਸੰਨ ੧੯੪੭ ਵਿਚ ਦੇਸ਼ ਵੰਡ ਮਗਰੋਂ ਵੀ ਇਹ

ਪ੍ਰਬੰਧ ਸ਼੍ਰੋਮਣੀ ਕਮੇਟੀ ਹੀ ਕਰਦੀ ਰਹੀ। ਸੰਨ ੧੯੬੬ ਵਿਚ ਪੰਜਾਬ ਪੁਨਰਗਠਨ ਵੇਲੇ ਵੀ ਸ਼੍ਰੋਮਣੀ ਕਮੇਟੀ ਦੇ ਅਧਿਕਾਰ ਖੇਤਰ ਵਿਚ ਕੋਈ ਕਮੀ ਨਹੀਂ ਆਈ। ਇਸ ਮਹਾਨ ਸਿੱਖ ਸੰਸਥਾ ਨੇ ਗੁਰਦੁਆਰਾ ਪ੍ਰਬੰਧਾਂ, ਸਿੱਖ ਮਸਲਿਆਂ ਦੀ ਪੈਰਵਾਈ ਅਤੇ ਸਿੱਖੀ ਪ੍ਰਚਾਰ ਦੇ ਨਾਲ ਨਾਲ ਹਮੇਸ਼ਾ ਹੀ ਬਿਨਾਂ ਵਿਤਕਰੇ ਮਾਨਵ ਭਲਾਈ ਦੇ ਕਾਰਜ ਕੀਤੇ ਹਨ, ਜੋ ਸਰਕਾਰਾਂ ਬਰਦਾਸ਼ਤ ਨਹੀਂ ਕਰ ਰਹੀਆਂ। ਇਸੇ ਮੰਦ ਭਾਵਨਾ ਤਹਿਤ ਹੀ ਸਿੱਖ ਸ਼ਕਤੀ ਨੂੰ ਕਮਜ਼ੋਰ ਕਰਨ ਤੇ ਵੰਡਣ ਦੇ ਮੰਤਵ ਨਾਲ ਹੀ ਹਰਿਆਣਾ ਦੇ ਗੁਰਦੁਆਰਾ ਸਾਹਿਬਾਨ 'ਤੇ ਸਾਜ਼ਿਸ਼ੀ ਢੰਗ ਨਾਲ ਕਬਜ਼ਾ ਕੀਤਾ ਗਿਆ। ਸਰਕਾਰ ਦੀ ਇਹ ਹਰਕਤ ਸਿੱਖ ਗੁਰਦੁਆਰਾ ਐਕਟ ੧੯੨੫ ਦੀ ਸਿੱਧੀ ਉਲੰਘਣਾ ਹੈ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਇਹ ਜਨਰਲ ਇਜਲਾਸ ਹਰਿਆਣਾ ਗੁਰਦੁਆਰਾ ਐਕਟ ੨੦੧੪ ਦਾ ਤਿੱਖਾ ਵਿਰੋਧ ਕਰਦਿਆਂ ਭਾਰਤ ਸਰਕਾਰ ਨੂੰ ਸਪੱਸ਼ਟ ਸ਼ਬਦਾਂ ਵਿਚ ਆਖਦਾ ਹੈ ਕਿ ਸਿੱਖ ਗੁਰਦੁਆਰਾ ਐਕਟ ੧੯੨੫ ਦੇ ਅਧਿਕਾਰ ਖੇਤਰ ਵਾਲੇ ਹਰਿਆਣਾ ਸਥਿਤ ਗੁਰੂ ਘਰਾਂ ਦਾ ਜਬਰੀ ਹਥਿਆਇਆ ਪ੍ਰਬੰਧ, ਸਿੱਖ ਕੌਮ ਦੀ ਨੁਮਾਇੰਦਾ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਵਾਪਸ ਦਿੱਤਾ ਜਾਵੇ।

**(੧੩)**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਜਨਰਲ ਇਜਲਾਸ ਦੇਸ਼ ਦੀਆਂ ਵੱਖ-ਵੱਖ ਜੇਲ੍ਹਾਂ ਵਿਚ ਸਜ਼ਾਵਾਂ ਕੱਟ ਰਹੇ ਬੰਦੀ ਸਿੰਘਾਂ ਦੀ ਰਿਹਾਈ ਲਈ ਸੰਘਰਸ਼ ਦੀ ਵਚਨਬੱਧਤਾ ਪ੍ਰਗਟਾਉਂਦਾ ਹੈ। ਸ਼੍ਰੋਮਣੀ ਕਮੇਟੀ ਪਿਛਲੇ ਲੰਮੇ ਸਮੇਂ ਭਾਈ ਗੁਰਦੀਪ ਸਿੰਘ ਖੇੜਾ, ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ, ਭਾਈ ਬਲਵੰਤ ਸਿੰਘ ਰਾਜੋਆਣਾ, ਭਾਈ ਜਗਤਾਰ ਸਿੰਘ ਹਵਾਰਾ, ਭਾਈ ਪਰਮਜੀਤ ਸਿੰਘ ਭਿਓਰਾ, ਭਾਈ ਜਗਤਾਰ ਸਿੰਘ ਤਾਰਾ, ਭਾਈ ਲਖਵਿੰਦਰ ਸਿੰਘ, ਭਾਈ ਸ਼ਮਸ਼ੇਰ ਸਿੰਘ ਅਤੇ ਭਾਈ ਗੁਰਮੀਤ ਸਿੰਘ ਦੀ ਰਿਹਾਈ ਦੀ ਮੰਗ ਕਰਦੀ ਆ ਰਹੀ ਹੈ। ਇਹ ਉਹ ਬੰਦੀ ਸਿੰਘ ਹਨ, ਜੋ ਉਮਰ ਕੈਦ ਤੋਂ ਵੱਧ ਸਜ਼ਾਵਾਂ ਭੁਗਤ ਚੁੱਕੇ ਹਨ। ਇਸ ਤੋਂ ਇਲਾਵਾ ਹੋਰ ਵੀ ਅਨੇਕਾਂ ਸਿੱਖ ਜੇਲ੍ਹਾਂ ਵਿਚ ਸਰਕਾਰਾਂ ਦੇ ਵਿਤਕਰੇ ਤੋਂ ਪੀੜਤ ਹਨ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਬੰਦੀ ਸਿੰਘਾਂ ਨਾਲ ਹੁੰਦੇ ਵਿਤਕਰੇ ਪ੍ਰਤੀ ਹਮੇਸ਼ਾ ਹੀ ਆਵਾਜ਼ ਉਠਾਈ ਹੈ। ਸਿੱਖ ਸੰਸਥਾ ਵੱਲੋਂ ਕਾਨੂੰਨੀ ਮਦਦ ਦੇ ਨਾਲ ਨਾਲ ਸਰਕਾਰਾਂ ਤੱਕ ਪਹੁੰਚ ਕੀਤੀ ਜਾਂਦੀ ਰਹੀ ਹੈ। ਕੇਂਦਰ ਸਮੇਤ ਸਬੰਧਤ ਸੂਬਾ ਸਰਕਾਰਾਂ ਨੂੰ ਕਈ ਵਾਰ ਪੱਤਰ ਲਿਖੇ ਗਏ ਅਤੇ ਰੋਸ ਮਾਰਚ ਕੀਤੇ ਗਏ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਇਸ ਸੰਘਰਸ਼ ਨੂੰ ਅੱਗੇ ਵਧਾਉਂਦਿਆਂ ਦਸਤਖ਼ਤੀ ਮੁਹਿੰਮ ਵੀ ਸ਼ੁਰੂ ਕੀਤੀ ਹੈ, ਜਿਸ ਤਹਿਤ ਹੁਣ ਤੀਕ ੨੫ ਲੱਖ ਤੋਂ ਵੱਧ ਲੋਕਾਂ ਵੱਲੋਂ ਪ੍ਰੋਫਾਰਮੇ ਦਸਤਖ਼ਤ ਕੀਤੇ ਜਾ ਚੁੱਕੇ ਹਨ। ਪਰੰਤੂ ਦੁੱਖ ਦੀ ਗੱਲ ਹੈ ਕਿ ਅਜੇ ਤੀਕ ਸਰਕਾਰਾਂ ਨੇ ਨਕਾਰਾਤਮਕ ਰਵੱਈਆ ਅਪਣਾਇਆ ਹੋਇਆ ਹੈ।

ਅੱਜ ਦਾ ਜਨਰਲ ਇਜਲਾਸ ਬੰਦੀ ਸਿੰਘਾਂ ਦੀ ਰਿਹਾਈ ਲਈ ਸਰਕਾਰਾਂ ਨੂੰ ਆਪਣਾ ਅੜੀਅਲ ਵਤੀਰਾ ਛੱਡ ਕੇ ਮਨੁੱਖੀ ਅਧਿਕਾਰਾਂ ਦੀ ਰੌਸ਼ਨੀ ਵਿਚ ਫੈਸਲਾ ਲੈਣ ਲਈ ਆਖਦਾ ਹੈ।

**(੧੪)**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਜਨਰਲ ਇਜਲਾਸ ਪੰਜਾਬ ਦੀ ਆਮ ਆਦਮੀ ਪਾਰਟੀ ਦੀ ਸਰਕਾਰ ਵੱਲੋਂ ਪੰਜਾਬ ਅਤੇ ਪੰਥ ਦੀ ਅਵਾਜ਼ ਰੋਜ਼ਾਨਾ ਅਜੀਤ ਨਾਲ ਕੀਤੇ ਜਾ ਰਹੇ ਵਿਤਕਰੇ ਦੀ ਕਰੜੀ ਨਿੰਦਾ ਕਰਦਾ ਹੈ। ਰੋਜ਼ਾਨਾ ਅਜੀਤ ਨੇ ਹਮੇਸ਼ਾ ਹੀ ਪੰਜਾਬ, ਪੰਜਾਬੀ ਅਤੇ ਪੰਜਾਬੀਅਤ ਦੀ ਤਰਜ਼ਮਾਨੀ ਕੀਤੀ ਹੈ। ਸਰਕਾਰਾਂ ਅਤੇ ਹਾਲਾਤਾਂ ਦੇ ਪ੍ਰਭਾਵ ਹੇਠ ਰੋਜ਼ਾਨਾ ਅਜੀਤ ਨੇ

ਕਦੇ ਵੀ ਪੱਤਰਕਾਰੀ ਨਹੀਂ ਕੀਤੀ। ਪੰਜਾਬ ਸਰਕਾਰ ਵੱਲੋਂ ਪੰਜਾਬ ਹਤੈਸ਼ੀ ਮੀਡੀਆ ਅਦਾਰੇ 'ਅਜੀਤ' ਨਾਲ ਵਿਤਕਰਾ ਅਤੇ ਖਾਸਕਰ ਇਸ਼ਤਿਹਾਰ ਬੰਦ ਕਰਨੇ ਮੀਡੀਆ ਦੀ ਅਵਾਜ਼ ਨੂੰ ਦਬਾਉਣ ਵਾਲੀ ਕਾਰਵਾਈ ਹੈ। ਅੱਜ ਦਾ ਇਜਲਾਸ ਪੰਜਾਬ ਸਰਕਾਰ ਨੂੰ ਆਖਦਾ ਹੈ ਕਿ ਮੀਡੀਆ ਨੂੰ ਆਪਣੇ ਹੱਥ ਵਿਚ ਕਰਨ ਲਈ ਅਪਣਾਈ ਜਾ ਰਹੀ ਦਮਨਕਾਰੀ ਨੀਤੀ ਨੂੰ ਤੁਰੰਤ ਬੰਦ ਕਰੇ।

**(੧੫)**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਜਨਰਲ ਇਜਲਾਸ ਪੰਜਾਬ ਦੀ ਸ. ਭਗਵੰਤ ਸਿੰਘ ਮਾਨ ਦੀ ਅਗਵਾਈ ਵਾਲੀ ਸਰਕਾਰ ਵੱਲੋਂ ਮੁਹੱਲਾ ਕਲੀਨਿਕ ਖੋਲ੍ਹਣ ਦੇ ਨਾਂ 'ਤੇ ਸਿੱਖ ਸ਼ਖ਼ਸੀਅਤਾਂ ਅਤੇ ਸ਼ਹੀਦਾਂ ਦੀਆਂ ਯਾਦਗਾਰਾਂ ਵਜੋਂ ਬਣੇ ਸਿਹਤ ਕੇਂਦਰਾਂ ਦਾ ਨਾਂ ਬਦਲਣ ਦੀ ਨਿਖੇਧੀ ਕਰਦਾ ਹੈ। ਮੰਦਭਾਗੀ ਗੱਲ ਹੈ ਕਿ ਪੰਜਾਬ ਸਰਕਾਰ ਵੱਲੋਂ ਸ੍ਰੀ ਅੰਮ੍ਰਿਤਸਰ ਵਿਖੇ ਪੰਜ ਪਿਆਰੇ ਸਾਹਿਬਾਨ ਦੇ ਨਾਵਾਂ 'ਤੇ ਬਣੇ ਸਿਹਤ ਕੇਂਦਰਾਂ ਨੂੰ ਆਮ ਆਦਮੀ ਮੁਹੱਲਾ ਕਲੀਨਿਕਾਂ ਵਜੋਂ ਤਬਦੀਲ ਕਰ ਦਿੱਤਾ ਹੈ। ਇਸੇ ਤਰ੍ਹਾਂ ਕਈ ਹੋਰ ਸਿੱਖ ਸ਼ਹੀਦਾਂ ਅਤੇ ਸ਼ਖ਼ਸੀਅਤਾਂ ਦੀਆਂ ਯਾਦਗਾਰਾਂ ਨੂੰ ਵੀ ਬਦਲ ਕੇ ਰੱਖ ਦਿੱਤਾ ਗਿਆ। ਹੋਰ ਵੀ ਦੁਖਦ ਪਹਿਲੂ ਇਹ ਹੈ ਕਿ ਇਨ੍ਹਾਂ ਯਾਦਗਾਰੀ ਸਿਹਤ ਕੇਂਦਰਾਂ 'ਤੇ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਦੀਆਂ ਤਸਵੀਰਾਂ ਲਗਾਉਣ ਦਾ ਵੱਡਾ ਗੁਨਾਹ ਵੀ ਕੀਤਾ ਗਿਆ ਹੈ, ਜੋ ਸਿੱਖ ਸ਼ਖ਼ਸੀਅਤਾਂ ਦਾ ਅਪਮਾਨ ਹੈ। ਇਸ ਨਾਲ ਸਿੱਖ ਭਾਈਚਾਰੇ ਅੰਦਰ ਵੱਡਾ ਰੋਸ ਪਾਇਆ ਜਾ ਰਿਹਾ ਹੈ। ਜਨਰਲ ਇਜਲਾਸ ਪੰਜਾਬ ਸਰਕਾਰ ਨੂੰ ਹਦਾਇਤ ਕਰਦਾ ਹੈ ਕਿ ਬਦਲੇ ਗਏ ਯਾਦਗਾਰੀ ਸਿਹਤ ਕੇਂਦਰਾਂ ਦੇ ਨਾਂ ਪਹਿਲਾਂ ਦੀ ਤਰ੍ਹਾਂ ਕੇਵਲ ਮਹਾਨ ਸਿੱਖ ਸ਼ਖ਼ਸੀਅਤਾਂ ਅਤੇ ਸ਼ਹੀਦਾਂ ਦੇ ਨਾਂ 'ਤੇ ਕੀਤੇ ਜਾਣ, ਇਨ੍ਹਾਂ ਤੋਂ ਰਾਜਸੀ ਲਾਭ ਲਈ ਰੱਖੇ ਨਾਂ ਆਮ ਆਦਮੀ ਕਲੀਨਿਕ ਹਟਾਏ ਜਾਣ ਅਤੇ ਇਸ ਦੇ ਨਾਲ ਹੀ ਮੁੱਖ ਮੰਤਰੀ ਦੀਆਂ ਤਸਵੀਰਾਂ ਉਤਾਰੀਆਂ ਜਾਣ।

**(੧੬)**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਜਨਰਲ ਇਜਲਾਸ ਦੇਸ਼ ਦੀ ਅਜ਼ਾਦੀ ਦੇ ਸੰਘਰਸ਼ ਵਿਚ ੮੦ ਫੀਸਦੀ ਤੋਂ ਵੱਧ ਕੁਰਬਾਨੀਆਂ ਕਰਨ ਵਾਲੇ ਪੰਜਾਬ ਦੇ ਮਹਾਨ ਦੇਸ਼ ਭਗਤਾਂ ਦੀ ਯਾਦ ਵਿਚ ਜਲੰਧਰ ਨੇੜੇ ਕਰਤਾਰਪੁਰ ਵਿਖੇ ਪਿਛਲੀਆਂ ਸਰਕਾਰਾਂ ਵੱਲੋਂ ਸਥਾਪਤ ਕੀਤੀ ਗਈ ਜੰਗ-ਏ-ਅਜ਼ਾਦੀ ਯਾਦਗਾਰ ਖਿਲਾਫ ਬਦਲਾ ਲਊ ਭਾਵਨਾ ਨਾਲ ਪੰਜਾਬ ਦੀ ਮੌਜੂਦਾ ਸਰਕਾਰ ਵੱਲੋਂ ਕੀਤੀਆਂ ਜਾ ਰਹੀਆਂ ਕਾਰਵਾਈਆਂ ਤੁਰੰਤ ਰੋਕਣ ਲਈ ਆਖਦਾ ਹੈ। ਇਸ ਯਾਦਗਾਰ ਨੂੰ ਸਥਾਪਤ ਕਰਨ ਵਿਚ ਅਹਿਮ ਭੂਮਿਕਾ ਨਿਭਾਉਣ ਵਾਲੀ ਇਮਾਨਦਾਰ ਅਤੇ ਪੰਜਾਬੀਅਤ ਦੀ ਤਰਜ਼ਮਾਨ ਸ਼ਖ਼ਸੀਅਤ ਡਾ. ਬਰਜਿੰਦਰ ਸਿੰਘ ਹਮਦਰਦ ਨੂੰ ਦਬਾਉਣ ਦੇ ਮਕਸਦ ਨਾਲ ਪੰਜਾਬ ਦੀ ਆਮ ਆਦਮੀ ਪਾਰਟੀ ਦੀ ਸਰਕਾਰ ਕੋਝੇ ਹੱਥਕੰਡੇ ਅਪਣਾ ਰਹੀ ਹੈ। ਇਸੇ ਤਹਿਤ ਯਾਦਗਾਰ ਅੰਦਰ ਜਾਂਚ ਦੇ ਨਾਂ 'ਤੇ ਪੁਲਿਸ ਅਤੇ ਸਰਕਾਰੀ ਮਸ਼ੀਨਰੀ ਦੀ ਦੁਰਵਰਤੋਂ ਕਰ ਕੇ ਸਰਕਾਰ ਵੱਲੋਂ ਸ਼ਹੀਦਾਂ ਦਾ ਅਪਮਾਨ ਕੀਤਾ ਜਾ ਰਿਹਾ ਹੈ। ਅੱਜ ਦਾ ਜਨਰਲ ਇਜਲਾਸ ਅਜਿਹੀਆਂ ਘਟੀਆ ਕਾਰਵਾਈਆਂ ਦੀ ਕਰੜੀ ਨਿੰਦਾ ਕਰਦਾ ਹੋਇਆ ਸਰਕਾਰ ਨੂੰ ਰਾਜਸੀ ਹਿੱਤਾਂ ਲਈ ਨਹੀਂ ਸਗੋਂ, ਸੂਬੇ ਦੇ ਹਿੱਤਾਂ ਲਈ ਕਾਰਜ ਕਰਨ ਲਈ ਆਖਦਾ ਹੈ।

**(੧੭)**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਸਿੱਖ ਧਰਮ ਇਤਿਹਾਸ ਨਾਲ ਸਬੰਧਤ ਜੋੜ ਮੇਲਿਆਂ ਅਤੇ ਗੁਰਮਤਿ ਸਮਾਗਮਾਂ ਦੌਰਾਨ ਸ਼ਮੂਲੀਅਤ ਕਰਨ ਸਮੇਂ ਸੰਗਤ ਨੂੰ ਗੁਰਮਤਿ ਦੇ ਸਹਿਜ, ਸੰਜਮ, ਹਲੇਮੀ, ਸੰਵਾਦ, ਸੰਗਤ ਅਤੇ ਸੇਵਾ ਆਦਿ ਸਿਧਾਂਤਾਂ ਅਨੁਸਾਰੀ ਰਹਿਣ ਦੀ ਅਪੀਲ ਕਰਦਾ ਹੈ। ਸਿੱਖ ਇਤਿਹਾਸ ਅਤੇ ਸਿੱਖ ਸੱਭਿਆਚਾਰ ਨਾਲ ਸਬੰਧਤ ਸਾਲਾਨਾ ਜੋੜ

ਮੇਲੇ ਸਿੱਖ ਕੌਮ ਦਾ ਜਲੌ ਪੇਸ਼ ਕਰਦੇ ਹਨ, ਪਰੰਤੂ ਅਜਿਹੇ ਮੌਕਿਆਂ 'ਤੇ ਕੁਝ ਲੋਕਾਂ ਵੱਲੋਂ ਗੁਰਮਤਿ ਦੀ ਭਾਵਨਾ ਦੇ ਵਿਰੁੱਧ ਕਾਰਜ ਕਰਨ ਕਰਕੇ ਸੰਗਤਾਂ ਦੀਆਂ ਭਾਵਨਾਵਾਂ ਨੂੰ ਸੱਟ ਵੱਜਦੀ ਹੈ। ਇਸ ਲਈ ਆਪਣੇ ਇਤਿਹਾਸ ਅਤੇ ਪ੍ਰੰਪਰਾਵਾਂ ਦੀ ਮੂਲ ਭਾਵਨਾ ਅਨੁਸਾਰ ਗੁਰਮਤਿ ਦੇ ਜੋੜ ਮੇਲਿਆਂ ਮੌਕੇ ਖਾਲਸਾਈ ਪ੍ਰਗਟਾਅ ਅਤੇ ਗੁਰਮਤਿ ਦੀ ਪੇਸ਼ਕਾਰੀ ਅਤਿ ਲਾਜ਼ਮੀ ਹੈ। ਅੱਜ ਦਾ ਜਨਰਲ ਇਜਲਾਸ ਸਮੁੱਚੇ ਸਿੱਖ ਪੰਥ ਨੂੰ ਉਕਤ ਦੀ ਰੌਸ਼ਨੀ ਵਿਚ ਆਪੋ-ਆਪਣੀ ਬਣਦੀ ਭੂਮਿਕਾ ਨਿਭਾਉਣ ਦੀ ਅਪੀਲ ਕਰਦਾ ਹੈ।

**(੧੮)**

ਐਜੂਕੇਸ਼ਨ ਕਮੇਟੀ ਦੇ ਮਤਾ ਨੰ:੪੩੩, ਮਿਤੀ ੨੨-੦੩-੨੦੨੩ ਰਾਹੀਂ ਗੁਰੂ ਨਾਨਕ ਗਰਲਜ਼ ਇੰਟਰ ਕਾਲਜ, ਕੰਕਰ ਖੇੜਾ, ਜਿਲ੍ਹਾ ਮੇਰਠ (ਯੂ.ਪੀ.) ਨੂੰ ਟੇਕ ਓਵਰ ਕਰਨ ਲਈ ਗਠਿਤ ਸਬ-ਕਮੇਟੀ ਦੀ ਰਿਪੋਰਟ ਅਨੁਸਾਰ ਹਵਾਲੇ ਵਾਲੇ ਇੰਟਰ ਕਾਲਜ ਦਾ ਪ੍ਰਬੰਧ ਲੈਣ ਤੋਂ ਪਹਿਲਾਂ ਜੋ ਅੰਤ੍ਰਿੰਗ ਕਮੇਟੀ ਦੇ ਮਤਾ ਨੰ:੬੦੯, ਮਿਤੀ ੨੭-੦੫-੨੦੦੬ ਰਾਹੀਂ ਕਾਲਜ ਦੇ ਪ੍ਰਬੰਧ ਸਕੀਮ ਦੀ ਪ੍ਰਵਾਨਗੀ ਦਿੱਤੀ ਗਈ ਸੀ, ਜਿਸ ਦੀ ਪੁਸ਼ਟੀ ਜਰਨਲ ਇਜਲਾਸ ਦੇ ਮਤਾ ਨੰ:੨੦, ਮਿਤੀ ੨੫-੧੧-੨੦੦੬ ਰਾਹੀਂ ਹੋਈ ਸੀ। ਇਹ ਜਨਰਲ ਇਜਲਾਸ ਦਾ ਮਤਾ ਰੱਦ ਕਰਦਿਆਂ ਨਵੇਂ ਸਿਰਿਉਂ ਪ੍ਰਬੰਧ ਲੈਣ ਦੀ ਕੀਤੀ ਸਿਫਾਰਸ਼ ਪੇਸ਼ ਹੋਣ 'ਤੇ ਪ੍ਰਵਾਨ ਹੋਇਆ ਕਿ ਕਾਲਜ ਦੀ ਡੀਡ ਦਾ ਜਰਨਲ ਇਜਲਾਸ ਦਾ ਮਤਾ ਨੰ:੨੦, ਮਿਤੀ ੨੫-੧੧-੨੦੦੬ ਨੂੰ ਰੱਦ ਕਰਦਿਆਂ ਕਾਲਜ ਦਾ ਸਮੁੱਚਾ ਪ੍ਰਬੰਧ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦੇ ਪ੍ਰਬੰਧ ਅਧੀਨ ਲੈ ਕੇ ਨਿਯਮਾਂ ਅਨੁਸਾਰ ਚਲਾਉਣ ਦੀ ਪ੍ਰਵਾਨਗੀ ਦਿੱਤੀ ਜਾਂਦੀ ਹੈ।

ਇਹ ਵੀ ਪ੍ਰਵਾਨ ਹੋਇਆ ਕਿ ਕਾਲਜ ਦੀ ਲੋਕਲ ਮੈਨੇਜਿੰਗ ਕਮੇਟੀ (LMC) ਬਣਾਉਣ ਦੇ ਅਧਿਕਾਰ ਮਾਨਯੋਗ ਪ੍ਰਧਾਨ ਸਾਹਿਬ ਨੂੰ ਦਿੱਤੇ ਜਾਂਦੇ ਹਨ।

*******

ਮਾਨਯੋਗ ਪ੍ਰਧਾਨ ਸਾਹਿਬ ਵੱਲੋਂ ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਨੂੰ ਮਤੇ ਪਾਸ ਕਰਨ ਦੀ ਪ੍ਰਵਾਨਗੀ ਦੇਣ ਲਈ ਬੇਨਤੀ ਕੀਤੀ ਗਈ, ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਵੱਲੋਂ ਜੈਕਾਰਾ ਬੁਲਾ ਕੇ, ਉਪਰੋਕਤ ਪੇਸ਼ ਹੋਏ ਮਤਿਆਂ ਦੀ ਪ੍ਰਵਾਨਗੀ ਦਿੱਤੀ ਗਈ।

ਉਪਰੰਤ ਮਾਨਯੋਗ ਪ੍ਰਧਾਨ ਸਾਹਿਬ ਵੱਲੋਂ ਪੇਸ਼ ਹੋਏ ਬਜਟ ਉੱਪਰ ਵਿਚਾਰ ਰੱਖਣ ਲਈ ਮੈਂਬਰ ਸਾਹਿਬਾਨ ਨੂੰ ਸਮਾਂ ਦਿੱਤਾ ਗਿਆ।ਹੇਠ ਲਿਖੇ ਅਨੁਸਾਰ ਮੈਂਬਰ ਸਾਹਿਬਾਨ ਨੇ ਬਜਟ ਉੱਪਰ ਆਪਣੇ ਵਿਚਾਰ ਰੱਖੇ:-

**੧) ਸ੍ਰ. ਜਸਵੰਤ ਸਿੰਘ ਜੀ ਪੁੜੈਣ, ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ:-**

"ਆਮਦਨ ਦਾ ਲਗਪਗ ੫੦% ਹਿੱਸਾ ਸੰਗਤਾਂ ਉੱਪਰ ਨਿਰਭਰ ਹੈ। ਇਸ ਲਈ ਜੇਕਰ ਸੰਗਤ ਦਾ ਭਰੋਸਾ ਵਧੇ ਤਾਂ ਆਮਦਨ ਵੀ ਵੱਧ ਸਕਦੀ ਹੈ, ਉਸ ਲਈ ਸਾਰਥਿਕ ਰੂਪ ਵਿੱਚ ਉਪਰਾਲੇ ਕਰਨੇ ਬਣਦੇ ਹਨ। ਇਸ ਵੱਡੇ ਨੁਕਤੇ ਵੱਲ ਅਸੀਂ ਧਿਆਨ ਨਹੀਂ ਦਿੱਤਾ ਜਿਸ ਦੀ ਵੱਡੀ ਲੋੜ ਹੈ।

"ਜੋ ਆਪਣਾ ਚੈਨਲ ਸਥਾਪਤ ਕਰਨ ਦੀ ਵਿਉਂਤ ਸੀ, ਜਿਸ ਨਾਲ ਆਮਦਨ ਹੋਰ ਵੱਧ ਸਕਦੀ ਹੈ। ਇਸ ਵੱਡੇ ਨੁਕਤੇ ਵੱਲ ਧਿਆਨ ਦੇਣ ਦੀ ਲੋੜ ਹੈ।

"ਰੁਮਾਲੇ ਸਾਹਿਬ ਬਾਰੇ ਇੱਕ ਵੱਖਰੀਂ ਵਿਉਂਤਬੰਧੀ ਕਰਕੇ ਇਸ ਉੱਪਰ ਸਾਰਥਿਕ ਕੰਮ ਕੀਤਾ ਜਾਵੇ। ਇਸ ਲਈ ਇੱਕ ਵੱਖਰਾ ਫੰਡ ਬਣਾ ਲਿਆ ਜਾਵੇ ਜਿਸ ਵਿੱਚ ਰੁਮਾਲਾ ਸਾਹਿਬ ਲਈ ਦਿੱਤੀ ਗਈ ਭੇਟਾ ਸ਼ਾਮਿਲ ਕਰ ਲਈ ਜਾਵੇ ਅਤੇ ਜਿਸ ਦੀ ਵਰਤੋਂ ਚੰਗੇ ਤਰੀਕੇ ਨਾਲ ਕੀਤੀ ਜਾਵੇ।

"ਜੋ ਧਰਮ ਪ੍ਰਚਾਰ ਲਈ ਦਿੱਲੀ ਵਿੱਚ ਜਗ੍ਹਾ ਲੈਣੀ ਹੈ, ਉਸ ਉੱਪਰ ਬੈ ਮਾਇਆ ਨਾ ਖਰਚੀ ਜਾਵੇ,

ਜਿਸ ਦੇ ਜਵਾਬ ਵਿੱਚ ਪ੍ਰਧਾਨ ਜੀ ਨੇ ਕਿਹਾ ਕਿ ਉਹ ਜਗ੍ਹਾ ਫ੍ਰੀ ਵਿੱਚ ਮਿਲਣੀ ਹੈ।

"ਸੰਗਤ ਵਿੱਚ ਆਮ ਗੱਲ ਹੈ ਕਿ ਜੋ ਵੀ ਨਵਾਂ ਪ੍ਰਧਾਨ ਆਉਂਦਾ ਹੈ, ਉਹ ਨਵੇਂ ਬੰਦੇ ਭਰਤੀ ਕਰ ਲੈਂਦਾ ਹੈ, ਇਸ ਦੀ ਕੋਈ ਸੀਮਾ ਨਿਰਧਾਰਿਤ ਹੋਣੀ ਚਾਹੀਦੀ ਹੈ ਅਤੇ ਬਜਟ ਵਿੱਚ ਇਸ ਦਾ ਵੇਰਵਾ ਦੇਣਾ ਚਾਹੀਦਾ ਹੈ ਕਿ ਕਿੰਨੇ ਮੁਲਾਜਮ ਰਿਟਾਇਰ ਹੋਏ ਹਨ ਅਤੇ ਕਿੰਨੇ ਨਵੇਂ ਭਰਤੀ ਕੀਤੇ ਗਏ ਹਨ।

ਇਹ ਸਾਰੀਆਂ ਗੱਲਾਂ ਸੰਗਤਾਂ ਦੇ ਭਰੋਸੇ ਨਾਲ ਜੁੜੀਆਂ ਹੋਈਆਂ ਹਨ। ਇਨ੍ਹਾਂ ਉੱਪਰ ਗੌਰ ਕੀਤਾ ਜਾਵੇ।

**ਵਾਹਿਗੁਰੂ ਜੀ ਕਾ ਖ਼ਾਲਸਾ॥ ਵਾਹਿਗੁਰੂ ਜੀ ਕੀ ਫਤਹ॥**

ਉਪਰੰਤ ਮਾਣਯੋਗ ਪ੍ਰਧਾਨ ਜੀ ਨੇ ਜਵਾਬ ਦੇ ਰੂਪ ਵਿੱਚ ਇਹ ਤਕਰੀਰ ਕੀਤੀ ਕਿ ਇਸ ਵਾਰ ਬਜਟ ੧੭% ਵਧਿਆ ਹੈ ਅਤੇ ਇਸ ਵਿੱਚ ਵੱਡੀ ਗਰੋਥ ਗੋਲਕਾਂ ਦੀ ਹੈ। ।

ਨਵੰਬਰ ਤੋਂ ਇਕ ਵੀ ਬੰਦਾ ਭਰਤੀ ਨਹੀਂ ਕੀਤਾ ਅਤੇ ਜੁਲਾਈ ਤਕ ਰੋਕ ਲਾਈ ਹੋਈ ਹੈ।

ਇਸ ਲਈ ਸੰਜਮ ਰੱਖੋ, ਸਹਿਯੋਗ ਰੱਖੋ, ਮਨ ਦੇ ਵਿੱਚ ਇਹ ਹੀ ਹੈ ਕਿ ਜਿਨ੍ਹਾਂ ਚਿਰ ਗੁਰੂ ਸਾਹਿਬ ਨੇ ਚਾਕਰੀ ਬਖ਼ਸ਼ੀ ਹੈ, ਨਿਸ਼ਕਾਮ ਹੋ ਜਾਵੇ।

ਰੁਮਾਲੇ ਸਾਹਿਬ ਬਾਰੇ ਵੀ ਸਾਰਥਕ ਕਾਰਜ ਕੀਤੇ ਜਾ ਰਹੇ ਹਨ।

**੨. ਸ੍ਰ. ਮਿੱਠੂ ਸਿੰਘ ਜੀ ਕਾਹਨੇਕੇ, ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ:-**

"ਅਸੀਂ ਪਹਿਲਾਂ ਬਜਟ ਸਬੰਧੀ ਇਤਰਾਜ਼ ਲਿਖਤੀ ਰੂਪ ਵਿੱਚ ਭੇਜੇ ਸਨ, ਜਿਨ੍ਹਾਂ ਦਾ ਜਵਾਬ ਸਾਨੂੰ ਅੱਜ ਤੱਕ ਨਹੀਂ ਦਿੱਤਾ ਗਿਆ।

"ਬਜਟ ਇਜਲਾਸ ਘੱਟੋ-ਘੱਟ ਦੋ ਦਿਨ ਦਾ ਹੋਣਾ ਚਾਹੀਦਾ ਹੈ ਤਾਂ ਜੋ ਖੁੱਲ ਕੇ ਵਿਚਾਰਾਂ ਹੋ ਸਕਣ।

"ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਚਲਾਏ ਜਾ ਰਹੇ ਵਿੱਦਿਅਕ ਅਦਾਰੇ ਘਾਟੇ ਵਿੱਚ ਕਿਉਂ ਹਨ?

**ਮਾਣਯੋਗ ਪ੍ਰਧਾਨ ਜੀ ਵੱਲੋਂ ਦਿੱਤੇ ਗਏ ਜਵਾਬ:-**

"ਮਾਰਚ ੨੦੨੨ ਤੱਕ ਵਿੱਦਿਅਕ ਅਦਾਰਿਆਂ ਦਾ ਸਾਰਾ ਬਕਾਇਆ ਕਲੀਅਰ ਕਰ ਦਿੱਤਾ ਗਿਆ ਹੈ ਅਤੇ ਅੱਗੇ ਵਾਸਤੇ ਜੋ ਵਿਉਂਤ ਬਣਾਈ ਹੈ ਉਸ ਅਨੁਸਾਰ ਸਾਰੇ ਸਕੂਲ, ਕਾਲਜਾਂ ਨੂੰ ਮਹੀਨੇਵਾਰ ਤਨਖਾਹ ਮਿਲਿਆ ਕਰੇਗੀ।

"ਇਹ ਬਜਟ ਘਾਟੇ ਵਾਲਾ ਨਹੀਂ ਹੈ। ਸਕੂਲ, ਕਾਲਜ ਆਪਣੇ ਪੈਰਾਂ ਸਿਰ ਹੋ ਜਾਣਗੇ।

**੩. ਬਾਬਾ ਗੁਰਪ੍ਰੀਤ ਸਿੰਘ ਜੀ ਰੰਧਾਵਾ, ਅੰਤ੍ਰਿੰਗ ਮੈਂਬਰ, ਸ਼੍ਰੋਮਣੀ ਗੁ:ਪ੍ਰ:ਕਮੇਟੀ:-**

"ਬਜਟ ਸਪੀਚ ਵਿੱਚ ਕਿਸੇ ਵਿਅਕਤੀ ਵਿਸ਼ੇਸ਼ ਦਾ ਨਾਮ ਦਰਜ਼ ਨਾ ਕੀਤਾ ਜਾਵੇ।

"ਬਜਟ ਵਿੱਚ ਪੇਸ਼ ਕੀਤੇ ਗਏ ੧੨ ਮਤਿਆਂ ਨਾਲ ਸਾਡੀ ਸਹਿਮਤੀ ਹੈ।

"ਕੌਮ ਦੀ ਮੌਜੂਦਾ ਸਥਿਤੀ ਬਾਰੇ ਸੰਜੀਦਗੀ ਨਾਲ ਕੰਮ ਕਰਨ ਦੀ ਲੋੜ੍ਹ ਹੈ। ਫਿਲਹਾਲ ਇਸ ਉੱਪਰ ਗੌਰ ਕੀਤਾ ਜਾਵੇ। ਬਾਕੀ ਵਿਚਾਰਾਂ ਫਿਰ ਕਰ ਲਵਾਂਗੇ।

**੪. ਸ੍ਰ. ਬਲਵਿੰਦਰ ਸਿੰਘ ਜੀ ਬੈਂਸ, ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ:-**

"ਬਜਟ ਸਬੰਧੀ ਸੁਝਾਅ ਪਹਿਲਾਂ ਮੰਗ ਲੈਣੇ ਚਾਹੀਦੇ ਹਨ।

"ਹਰਿਆਣਾ ਬਜਟ ਨੂੰ ਇਸ ਬਜਟ ਵਿੱਚ ਮਨਫੀ ਕਰਨਾ ਹਾਰ ਦਾ ਪ੍ਰਤੀਕ ਹੈ। ਇਸ ਲਈ ਜੇਕਰ ਇਸ ਨੂੰ ਹਿੱਸਾ ਨਹੀਂ ਬਨਾਉਣਾ ਤਾਂ ਕੰਡੀਸ਼ਨਲ ਪਾਸ ਕਰ ਲੈਣਾ ਚਾਹੀਦਾ ਹੈ, ਪਰ ਮਨਫੀ ਨਹੀਂ ਕਰਨਾ ਚਾਹੀਦਾ ਹੈ।

"ਸਿਵਲ ਸੇਵਾਵਾਂ ਦੀ ਟ੍ਰੇਨਿੰਗ ਦਾ ਕਾਰਜ ਸਲਾਘਾਯੋਗ ਹੈ।

"ਅਸੀਂ ਸਾਰੇ ਮਤਿਆਂ ਨਾਲ ਸਹਿਮਤੀ ਪ੍ਰਗਟਾਉਂਦੇ ਹਾਂ।

**ਮਾਣਯੋਗ ਪ੍ਰਧਾਨ ਜੀ ਵੱਲੋਂ ਦਿੱਤੇ ਗਏ ਜਵਾਬ:-**

"ਪ੍ਰਧਾਨ ਜੀ ਨੇ ਬਜਟ ਸਪੀਚ ੨੦੨੩-੨੪ ਦੇ ਪੰਨਾ ਨੰਬਰ ੨੭ ਦੇ ਹਵਾਲੇ ਨਾਲ ਦੱਸਿਆ ਕਿ ਅਸੀਂ ਹਰਿਆਣੇ ਦਾ ਬਜਟ ਛੱਡਿਆ ਨਹੀਂ ਹੈ। ਸਗੋ ਕੰਡੀਸ਼ਨ ਰੂਪ ਵਿੱਚ ਪਾਸ ਕਰ ਦਿੱਤਾ ਹੈ।

**੫. ਬੀਬੀ ਗੁਰਪ੍ਰੀਤ ਕੌਰ ਜੀ, ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ:-**

"ਸਿੱਖ ਬੀਬੀਆਂ ਵਾਸਤੇ ਕੋਈ ਮਿਸ਼ਨਰੀ ਕਾਲਜ ਬਣਾਓ ਤਾਂ ਜੋ ਬੀਬੀਆਂ ਪ੍ਰਚਾਰ ਵਿੱਚ ਹਿੱਸਾ ਪਾ ਸਕਣ।

"ਮੁਲਾਜਮ ਰੂਪ ਵਿੱਚ ਪੜ੍ਹੀਆਂ-ਲਿਖੀਆਂ ਬੀਬੀਆਂ ਹਨ, ਉਨ੍ਹਾਂ ਨੂੰ ਵੀ ਸਕੱਤਰ ਬਣਾਇਆ ਜਾਵੇ।

"ਬੀਬੀਆਂ ਦੀ ਇਕ ਕਮੇਟੀ ਬਣਾਈ ਜਾਵੇ ਤਾਂ ਜੋ ਬੀਬੀਆਂ ਆਪਣੀਆਂ ਮੁਸ਼ਕਲਾਂ ਦੱਸ ਸਕਣ।

**੬. ਸ੍ਰ. ਅਮਰੀਕ ਸਿੰਘ ਜੀ, ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ:-**

"ਸ੍ਰ. ਅਮਰੀਕ ਸਿੰਘ ਸ਼ਾਹਪੁਰ ਵੱਲੋਂ ਇਕ ਮਤਾ ਪੇਸ਼ ਕਰਨ ਲਈ ਪੜ੍ਹਨਾ ਸ਼ੁਰੂ ਕੀਤਾ ਗਿਆ ਜੋ ਕਿ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੀ ਰਾਜਨੀਤਿਕ ਭੂਮਿਕਾ ਤੇ ਅਧਾਰਿਤ ਸੀ। ਇਸ ਮਤੇ ਦੌਰਾਨ ਹੀ ਬਹੁਤ ਸਾਰੇ ਮੈਂਬਰ ਸਾਹਿਬਾਨ ਵੱਲੋਂ ਇਸ ਦੇ ਵਿਰੋਧ ਵੱਜੋਂ ਇਸ ਨੂੰ ਬੰਦ ਕਰਨ ਲਈ ਬੋਲਣਾ ਸ਼ੁਰੂ ਕਰ ਦਿੱਤਾ ਗਿਆ, ਜਿਸ ਕਾਰਨ ਬਜਟ ਇਜਲਾਸ ਵਿੱਚ ਰੌਲੇ ਰੱਪੇ ਵਾਲੀ ਸਥਿਤੀ ਪੈਦਾ ਹੋ ਗਈ।

ਮਾਨਯੋਗ ਪ੍ਰਧਾਨ ਸਾਹਿਬ ਜੀ ਵੱਲੋਂ ਹਾਊਸ ਵਿੱਚ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਹਾਜ਼ਰ ਮੈਂਬਰ ਸਾਹਿਬਾਨ ਵੱਲੋਂ ਬਜਟ ਇਜਲਾਸ ਲਈ ਸਹਿਯੋਗ ਦੇਣ ਦਾ ਧੰਨਵਾਦ ਕੀਤਾ ਗਿਆ।ਇਸ ਉਪਰੰਤ ਅਨੰਦ ਸਾਹਿਬ ਦਾ ਪਾਠ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਜੀ ਹੈੱਡ ਗ੍ਰੰਥੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵੱਲੋਂ ਵੱਲੋਂ ਕੀਤਾ ਗਿਆ ਅਤੇ ਸਮਾਪਤੀ ਦੀ ਅਰਦਾਸ ਭਾਈ ਗੁਰਚਰਨ ਸਿੰਘ ਅਰਦਾਸੀਆ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਨੇ ਕੀਤੀ। ਸਮਾਪਤੀ ਦਾ ਹੁਕਮਨਾਮਾ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਜੀ ਹੈੱਡ ਗ੍ਰੰਥੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵੱਲੋਂ ਲਿਆ ਗਿਆ। ਫੁਰਮਾਣ ਆਇਆ:-

**ਸੋਰਠਿ ਮਹਲਾ ੫ ॥**

**ਹਮਰੀ ਗਣਤ ਨ ਗਣੀਆ ਕਾਈ ਅਪਣਾ ਬਿਰਦੁ ਪਛਾਣਿ॥**
**ਹਾਥ ਦੇਇ ਰਾਖੇ ਕਰਿ ਅਪੁਨੇ ਸਦਾ ਸਦਾ ਰੰਗੁ ਮਾਣਿ॥੧॥**

ਉਪਰੰਤ ਬਜਟ ਇਜਲਾਸ ਸਮਾਪਤ ਹੋਇਆ।

ਗੁਰੂ-ਪੰਥ ਦਾਸ,
ਸਹੀ/
**ਸਕੱਤਰ,**
ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ,
ਸ੍ਰੀ ਅੰਮ੍ਰਿਤਸਰ ਸਾਹਿਬ।

ੴ ਵਾਹਿਗੁਰੂ ਜੀ ਕੀ ਫ਼ਤਹ॥

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਧਰਮ ਪ੍ਰਚਾਰ ਕਮੇਟੀ, ਮਹੀਨਾ ਫਰਵਰੀ ੨੦੨੩

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਪੂੰਜੀ | ੧ | 0.00 | ੭੫00.00 |
| ੨ | ਧਾਰਮਿਕ ਫੰਡ ੮੫ | ੫੩ | 0.00 | ੭੬੩੪੫੬੨੩.00 |
| ੩ | ਧਾਰਮਿਕ ਫੰਡ ੮੭ | ੯੭ | 0.00 | ੧੭੬੮੩੭0.00 |
| ੪ | ਪ੍ਰਚਾਰ ਸਹਾਇਤਾ | ੧੨੬ | 0.00 | ੩੯੭੮੭੩.00 |
| ੫ | ਸੂਦ ਬੈਂਕਾਂ | ੧੫੩ | 0.00 | ੨੩੦੯੪੬੭੯.00 |
| ੬ | ਧਾਰਮਿਕ ਪ੍ਰੀਖਿਆ ਵਜੀਫੇ, ਪੱਤਰ ਵਿਹਾਰ ਕੋਰਸ ਅਤੇ ਖੋਜ ਕੇਂਦਰ | ੧੮0 | ੨੧੮੩੨੧੭.00 | ੧00.00 |
| ੭ | ਧਾਰਮਿਕ ਵਿਦਿਆ | ੨੧੬ | ੩੭੬0੨੬.00 | 0.00 |
| ੮ | ਗੁਰਮਤਿ ਪ੍ਰਕਾਸ਼ (ਪੰਜਾਬੀ ਮਾਸਿਕ ਪੱਤਰ) | ੨੪0 | ੨੧੩੩੩੭੪.00 | ੪੭੧੫0.00 |
| ੯ | ਗੁਰਮਤਿ ਗਿਆਨ ਹਿੰਦੀ | ੨੬੭ | ੪੮੭੨੭੮.00 | ੬੯00.00 |
| ੧0 | ਧਰਮ ਤੇ ਅੰਮ੍ਰਿਤ ਪ੍ਰਚਾਰ | ੨੮੨ | ੬੨੧੨੯੬.00 | 0.00 |
| ੧੧ | ਕਿਰਾ: ਦੁਕਾਨਾਂ ਤੇ ਫਲੈਟਸ, ਯੂ.ਪੀ. ਸਿੱਖ ਮਿਸ਼ਨ | ੩0੯ | 0.00 | ੩੯੮੪੮.00 |
| ੧੨ | ਲਿਟਰੇਚਰ ਭੇਟਾ ਰਹਿਤ ਡਾਇਰੀਆਂ, ਕੈਲੰਡਰ, ਸੇਵਾਫਲ ਖਰੜੇ ਆਦਿ (ਛਪਾਈ ਤੇ ਖ੍ਰੀਦ) | ੩੧੮ | ੧੫੭੭੧੯੨.00 | 0.00 |
| ੧੩ | ਲਿਟਰੇਚਰ ਫੁਟਕਲ | ੩੨੫ | ੨੫00.00 | 0.00 |
| ੧੪ | ਗੁਰਦੁਆਰਾ ਗਜ਼ਟ ਦਾ ਹਿੱਸਾ | ੩੩0 | ੩੩੯੫੩੫.00 | 0.00 |
| ੧੫ | ਸਟੇਸ਼ਨਰੀ ਛਪਾਈ | ੩੩੮ | ੩੬੩੮੮੪.00 | 0.00 |
| ੧੬ | ਤਨਖਾਹ ਸਟਾਫ ਦਫਤਰ | ੩੪੩ | ੪੩੩੬੧੨੫.00 | 0.00 |
| ੧੭ | ਤਨਖਾਹ ਸਟਾਫ ਲਿਟਰੇਚਰ ਅਤੇ ਕਮਿਸ਼ਨ ਆਦਿ | ੩੪੯ | ੬੩00੩੩.00 | 0.00 |
| ੧੮ | ਤਨਖਾਹ ਤੇ ਸਫਰ ਖਰਚ ਅਲਾਊਂਸ ਡਰਾਈਵਰਜ਼ | ੩੫੭ | ੮੭੨੧੮0.00 | 0.00 |
| ੧੯ | ਤਨਖਾਹ ਧਾਰਮਿਕ ਟੀਚਰ | ੩੬੫ | ੧੨੮੯੨੯੧.00 | 0.00 |
| ੨0 | ਡਾਕ ਤੇ ਤਾਰ ਖਰਚ | ੩੭੨ | ੨੪੫੫.00 | 0.00 |
| ੨੧ | ਫਿਲਮਾਂ ਰਾਹੀਂ ਪ੍ਰਚਾਰ (ਤਨਖਾਹ ਫਿਲਮ ਉਪਰੇ:, ਮੁੰਰ: ਤੇ ਸ:ਖ: ਆਦਿ) | ੩੮੯ | ੨੭੬0੪੪.00 | 0.00 |
| ੨੨ | ਖਰਚ ਗੱਡੀਆਂ (ਤੇਲ ਤੇ ਮੁਰੰਮਤਾਂ) | ੪੨0 | ੨੭੫੭੭੫.00 | 0.00 |
| ੨੩ | ਮੁਕੱਦਮੇ | ੪੨੬ | ੪੫੩੨੯੨੬.00 | 0.00 |

| | | | | |
|---|---|---|---|---|
| ੨੪ | ਟੈਲੀਫੋਨ | ੪੩੪ | ੬੫੮੫੮.੦੦ | ੦.੦੦ |
| ੨੫ | ਮੁਰੰਮਤ ਕੰਪਿਊਟਰ ਅਤੇ ਪ੍ਰਿੰਟਰ ਆਦਿ | ੪੫੪ | ੪੨੯੦.੦੦ | ੦.੦੦ |
| ੨੬ | ਐਂਟਰਟੇਨਮੈਂਟ (ਆਉ ਭਗਤ) | ੪੫੯ | ੧੪੨੪੨.੦੦ | ੦.੦੦ |
| ੨੭ | ਵਰਦੀਆਂ ਮੁਲਾਜ਼ਮਾਂ | ੪੭੨ | ੫੮੫੮੬.੦੦ | ੦.੦੦ |
| ੨੮ | ਸਫਰ ਖਰਚ ਮੈਂਬਰ ਸਾਹਿਬਾਨ | ੪੭੬ | ੪੩੮੦੦.੦੦ | ੦.੦੦ |
| ੨੯ | ਸਫਰ ਖਰਚ ਮੁਲਾਜ਼ਮਾਂ | ੪੯੦ | ੬੩੬੧੯.੦੦ | ੦.੦੦ |
| ੩੦ | ਫੁਟਕਲ ਦਫਤਰ ਤੇ ਰੌਸ਼ਨੀ | ੫੦੮ | ੧੮੭੦੦.੦੦ | ੦.੦੦ |
| ੩੧ | ਬੀਮਾ ਗੱਡੀਆਂ ਤੇ ਕੈਸ਼ | ੫੧੫ | ੧੦੪੪੦.੦੦ | ੦.੦੦ |
| ੩੨ | ਬੀਮਾ ਪੇਸ਼ਗੀ ਮੁਲਾਜ਼ਮਾਂ ਐਕਸੀਡੈਂਟਲ | ੫੨੯ | ੦.੦੦ | ੧੮੪੧.੦੦ |
| ੩੩ | ਬੀਮਾ ਪੇਸ਼ਗੀ ਮੁਲਾਜ਼ਮਾਂ ਮੈਡੀਕਲੇਮ | ੫੪੫ | ੦.੦੦ | ੩੨੯੦੩੭.੦੦ |
| ੩੪ | ਗਰੈਚੂਇਟੀ ਤੇ ਛੁੱਟੀਆਂ ਆਦਿ (ਸ਼੍ਰੋਮਣੀ ਕਮੇਟੀ ਨੂੰ) | ੫੪੯ | ੧੫੦੦੦੦੦੦.੦੦ | ੦.੦੦ |
| ੩੫ | ਸ਼ਤਾਬਦੀਆਂ ਸਮਾਰੋਹ | ੫੮੪ | ੭੨੭੮੭੭.੦੦ | ੦.੦੦ |
| ੩੬ | ਸ਼ਹੀਦ ਸਿੱਖ ਮਿਸ਼ਨਰੀ ਕਾਲਜ ਅੰਮ੍ਰਿਤਸਰ ਅਤੇ ਸੰਤ ਫਤਹਿ ਸਿੰਘ ਸੰਤ ਚੰਨਣ ਸਿੰਘ ਬੁੱਢਾ ਜੌਹੜ | ੬੩੫ | ੯੯੦੯੨੮.੦੦ | ੨੫੨੧੭.੦੦ |
| ੩੭ | ਗਿਆਨੀ ਸੋਹਣ ਸਿੰਘ ਸੀਤਲ ਢਾਡੀ ਕਾਲਜ਼, ਗੁਰੂ ਕੀ ਵਡਾਲੀ | ੬੫੧ | ੨੮੭੧੭੬.੦੦ | ੦.੦੦ |
| ੩੮ | ਗੁਰੂ ਕਾਸ਼ੀ ਗੁ: ਇੰਸ: ਤਲਵੰਡੀ ਸਾਬੋ ਕੀ (ਬਠਿੰਡਾ) | ੬੬੨ | ੪੮੯੫੩੬.੦੦ | ੩੬੦੯੦.੦੦ |
| ੩੯ | ਭਾਈ ਗੁਰਦਾਸ ਵਿਦਿਆਲਾ ਜੁਬਲੀ ਧਰਮਸ਼ਾਲਾ ਫਿਰੋਜ਼ਪੁਰ | ੬੭੨ | ੨੨੯੬੨੭.੦੦ | ੨੦੦੨.੦੦ |
| ੪੦ | ਗੁਰਮਤਿ ਸੰਗੀਤ ਅਕੈਡਮੀ (ਸ੍ਰੀ ਅਨੰਦਪੁਰ ਸਾਹਿਬ) | ੬੮੨ | ੨੭੦੮੮੪.੦੦ | ੯੬੩.੦੦ |
| ੪੧ | ਸਬ-ਆਫਿਸ (ਸ੍ਰੀ ਅਨੰਦਪੁਰ ਸਾਹਿਬ) | ੬੯੦ | ੧੬੫੨੩੦੨.੦੦ | ੦.੦੦ |
| ੪੨ | ਸਬ-ਆਫਿਸ ਤਲਵੰਡੀ ਸਾਬੋ ਕੀ ਬਠਿੰਡਾ | ੬੯੮ | ੨੭੨੫੭੭੭.੦੦ | ੫੬੮.੦੦ |
| ੪੩ | ਗੁਰ:ਸੰਗੀਤ ਵਿਦਿਆਲੇ (ਬਾਦੀਆਂ, ਸ੍ਰੀ ਮੁਕਤਸਰ ਸਾਹਿਬ, ਭੂਰਾ ਕੋਹਨਾ, ਕਾਲਾ ਮੱਲ੍ਹਾ ਛਾਪਾ ਸੰਗਰੂਰ) ਤਨ:, ਸ:ਖ: ਤੇ ਫੁਟ: ਆਦਿ | ੭੦੮ | ੬੦੭੯੧੫.੦੦ | ੨੪੬੫.੦੦ |
| ੪੪ | ਗੁਰਮਤਿ ਕਾਲਜ (ਸੁਲਤਾਨਪੁਰ ਲੋਧੀ, ਬਾਬਾ ਦੀਪ ਸਿੰਘ ਬਰਨਾਲਾ ਤੇ ਡੇਰਾ ਬਾਬਾ ਨਾਨਕ, ਭਾਈ ਗੁਰਦਾਸ ਵਿਦਿ: ਆਲਮਗੀਰ) ਤਨਖਾਹਾਂ, ਸਫਰ ਖਰਚ ਤੇ ਫੁਟਕਲ ਆਦਿ | ੭੨੭ | ੭੭੨੭੩੮.੦੦ | ੩੭੨੭੪.੦੦ |
| ੪੫ | ਬੇਬੇ ਨਾਨਕੀ ਗੁਰਮਤਿ ਸੰਗੀਤ ਅਕੈਡਮੀ ਸ੍ਰੀ ਅੰਮ੍ਰਿਤਸਰ | ੭੪੧ | ੧੩੨੦੧੨.੦੦ | ੦.੦੦ |
| ੪੬ | ਜਥੇ:ਗੁਰਚਰਨ ਸਿੰਘ ਟੌਹੜਾ ਇੰਸੀ: ਆਫ ਐਡਵਾਂਸ ਸਿੱਖ ਸਟੱਡੀਜ਼, (ਤਨਖਾਹਾਂ, ਆਨਰੇਰੀਅਮ ਤੇ ਫੁਟਕਲ ਆਦਿ) | ੭੫੫ | ੮੮੫੯੯੫.੦੦ | ੬੯੭੪੩.੦੦ |
| ੪੭ | ਸਮੂੰਹ ਮੁਰਮੰਤ ਇਮਾਰਤਾਂ (ਮਿਸ਼: ਕਾਲਜ ਅੰਮ੍ਰਿਤਸਰ, ਗੁਰਮਤਿ ਇੰ: ਤਲਵੰਡੀ ਸਾਬ੍ਹੋ, ਸੁਲਤਾਨਪੁਰ ਲੋਧੀ, ਸ੍ਰੀ ਅਨੰਦਪੁਰ ਸਾਹਿਬ, ਡੇਰਾ ਬਾਬਾ ਨਾਨਕ ਅਤੇ ਬਰਨਾਲਾ | ੭੭੩ | ੧੫੭੭੬੯.੦੦ | ੦.੦੦ |

